ਸ਼੍ਰੋਮਣੀ ਕਮੇਟੀ ਵੱਲੋਂ ਨਵ-ਨਿਯੁਕਤ ਗ੍ਰੰਥੀ ਸਿੰਘਾਂ ਨੂੰ ਨਿਯੁਕਤੀ ਪੱਤਰ ਦੇਣ ਮੌਕੇ ਪ੍ਰਧਾਨ ਬੀਬੀ ਜਗੀਰ ਕੌਰ, ਮੈਂਬਰ ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਸ. ਗੁਰਮੀਤ ਸਿੰਘ ਬੂਹ, ਸ. ਅਮਰੀਕ ਸਿੰਘ ਵਿਛੋਆ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਗੁਰਨਾਮ ਸਿੰਘ ਜੱਸਲ ਅਤੇ ਹੋਰ। (30 ਜੁਲਾਈ)

੧ਓ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਭਾਦੋਂ | : | ਨਾਨਕਸ਼ਾਹੀ ਸੰਮਤ ੫੫੩ |
| ਅੰਕ 8 | : | ਜਿਲਦ 65 |
| ਅਗਸਤ | : | 2021 |

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



Website : www.sgpcamritsar.org
E-mail : gurdwaragazette@gmail.com
info@sgpcamritsar.org
Phone : 0183-255 3956-60, Ext. 254


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਭਾਦੋਂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੩੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੩੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੩੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੩੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੦੦ ਵਜੇ ਸਵੇਰੇ
* ਪਹਿਲੀ ਅਰਦਾਸ — ੫-੩੦ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੩੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੧੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਮੁੱਖ ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਗਸਤ ਤੋਂ 15 ਸਤੰਬਰ ਤਕ ਦੇ ਇਤਿਹਾਸਕ ਦਿਹਾੜੇ

੨੦ ਅਗਸਤ ਸੰਤ ਹਰਚੰਦ ਸਿੰਘ ਲੌਂਗੋਵਾਲ ਨੂੰ ਕਸਬਾ ਸ਼ੇਰਪੁਰ, ਜ਼ਿਲ੍ਹਾ ਸੰਗਰੂਰ ਵਿਖੇ ਸ਼ਹੀਦ ਕਰ ਦਿੱਤਾ ਗਿਆ। (੨੦-੮-੧੯੮੫)

੨੭ ਅਗਸਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਡਸਕਾ, ਜ਼ਿਲ੍ਹਾ ਸਿਆਲਕੋਟ ਵਿਖੇ ਸਥਿਤ ਗੁਰਦੁਆਰਾ ਸਾਹਿਬ ਨੂੰ ਆਜ਼ਾਦ ਕਰਵਾਉਣ ਲਈ ਮੋਰਚਾ ਲਾਇਆ। (੨੭-੮-੧੯੩੧)

੨੮ ਅਗਸਤ ਸ਼੍ਰੋਮਣੀ ਅਕਾਲੀ ਦਲ ਨੇ ਅਨੰਦਪੁਰ ਸਾਹਿਬ ਵਿਖੇ ਆਤਮ-ਨਿਰਣੈ ਦਾ ਮਤਾ ਪਾਸ ਕੀਤਾ, ਜਿਸ ਨੂੰ ਅਨੰਦਪੁਰ ਸਾਹਿਬ ਦਾ ਮਤਾ ਵੀ ਕਿਹਾ ਜਾਂਦਾ ਹੈ। (੨੮-੮-੧੯੭੩)

੧ ਸਤੰਬਰ (ੳ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਗੰਗਸਰ ਜੈਤੋ ਵਿਖੇ ਅਖੰਡ ਪਾਠ ਸਾਹਿਬ ਕਰਨ ਵਾਸਤੇ, ਪਹਿਲੇ ੨੫ ਸਿੰਘਾਂ ਦੇ ਖਾਸ ਜਥੇ ਦੀ ਰਵਾਨਗੀ। (੧-੯-੧੯੨੩)

(ਅ) ਲੋਹਗੜ੍ਹ ਦੀ ਲੜਾਈ ਵਿਚ ਭਾਈ ਬਚਿੱਤਰ ਸਿੰਘ ਨੇ ਸ਼ਰਾਬੀ ਹਾਥੀ ਨੂੰ ਮੋੜਿਆ। ਭਾਈ ਉਦੈ ਸਿੰਘ ਨੇ ਪਹਾੜੀ ਰਾਜੇ ਕੇਸਰੀ ਚੰਦ ਦਾ ਸਿਰ ਲਾਹ ਕੇ ਗੁਰੂ ਸਾਹਿਬ ਕੋਲ ਪੇਸ਼ ਕੀਤਾ। (੧-੯-੧੭੦੦)

੨ ਸਤੰਬਰ 'ਅਪਰੇਸ਼ਨ ਨੀਲਾ ਤਾਰਾ' ਸਾਕੇ ਤੋਂ ਬਾਅਦ ਸਿੰਘ ਸਾਹਿਬਾਨ ਦੇ ਸੱਦੇ 'ਤੇ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਸਰਬ ਸੰਸਾਰ ਸਿੱਖ ਸੰਮੇਲਨ ਹੋਇਆ। ਰਾਸ਼ਟਰਪਤੀ ਗਿਆਨੀ ਜੈਲ ਸਿੰਘ, ਕੇਂਦਰੀ ਮੰਤਰੀ ਬੂਟਾ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਤਨਖਾਹੀਆ ਕਰਾਰ ਦਿੱਤਾ ਗਿਆ। (੨-੯-੧੯੮੪)

੬ ਸਤੰਬਰ (ੳ) ਸਿੰਘ ਸਭਾ ਲਹਿਰ ਦੇ ਮੋਢੀ ਤੇ ਪ੍ਰਸਿੱਧ ਵਿਦਵਾਨ ਗਿਆਨੀ ਦਿੱਤ ਸਿੰਘ ਜੀ ਅਕਾਲ ਚਲਾਣਾ ਕਰ ਗਏ। ਇਨ੍ਹਾਂ ਨੇ ਦੋ ਦਰਜਨ ਤੋਂ ਵੱਧ ਕਿਤਾਬਾਂ ਲਿਖੀਆਂ। (੬-੯-੧੯੦੧)

(ਅ) ਗੁਰਦੁਆਰਾ ਸਾਹਿਬ 'ਤੇਜਾ ਕਲਾਂ' (ਗੁਰਦਾਸਪੁਰ) ਪੰਥਕ ਪ੍ਰਬੰਧ ਹੇਠ ਆਇਆ। (੬-੯-੧੯੨੨)

੧੦ ਸਤੰਬਰ ਨਾਮਵਰ ਇਤਿਹਾਸਕਾਰ ਸ. ਕਰਮ ਸਿੰਘ ਹਿਸਟੋਰੀਅਨ ਅਕਾਲ ਚਲਾਣਾ ਕਰ ਗਏ। (੧੦-੯-੧੯੩੦)

੧੩ ਸਤੰਬਰ (ੳ) ਪੰਜਾਬ ਸਰਕਾਰ ਨੇ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਗ਼ੈਰ-ਕਾਨੂੰਨੀ ਸੰਸਥਾਵਾਂ ਐਲਾਨ ਕਰਨ ਦਾ ਹੁਕਮ ਵਾਪਸ ਲਿਆ। (੧੩-੯-੧੯੨੬)

(ਅ) ਮਾਸਟਰ ਤਾਰਾ ਸਿੰਘ ਜੀ ਨੇ ਡਸਕੇ ਦੇ ਮੋਰਚੇ ਵਿਚ ਅਕਾਲੀਆਂ ਦੇ ਪਹਿਲੇ ਸ਼ਹੀਦੀ ਜਥੇ ਦੀ ਅਗਵਾਈ ਕੀਤੀ। (੧੩-੯-੧੯੩੧)

੧੪ ਸਤੰਬਰ (ੳ) ਨਵਾਬ ਜਾਬਿਤਾ ਖਾਨ ਰੁਹੇਲਾ ਸਿੱਖ ਮਿਸਲਾਂ ਦੇ ਯੋਧਿਆਂ ਦੀ ਰਹਿਣੀ-ਬਹਿਣੀ ਅਤੇ

ਬਹਾਦਰੀ ਤੋਂ ਪ੍ਰਭਾਵਿਤ ਹੋ ਕੇ ਅੰਮ੍ਰਿਤ ਛਕ ਕੇ 'ਧਰਮ ਸਿੰਘ' ਬਣਿਆ। (੧੪-੯-੧੭੭੭)

(ਅ) ਰਾਜਾ ਸ਼ੇਰ ਸਿੰਘ ਅਟਾਰੀ ਨੇ ਅੰਗਰੇਜ਼ੀ ਹਕੂਮਤ ਦੇ ਵਿਰੁੱਧ ਐਲਾਨ-ਏ-ਜੰਗ ਕੀਤਾ। ਇਹ ਸਰਦਾਰ ਚਤਰ ਸਿੰਘ ਅਟਾਰੀ ਵਾਲੇ ਦਾ ਪੁੱਤਰ ਸੀ। (੧੪-੯-੧੮੪੭)

੧੫ ਸਤੰਬਰ (ੳ) ਬਾਬਾ ਬੁੱਢਾ ਜੀ ਅਕਾਲ ਚਲਾਣਾ ਕਰ ਗਏ। ਉਨ੍ਹਾਂ ਦਾ ਸਸਕਾਰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੇ ਅੰਮ੍ਰਿਤਸਰ ਦੇ ਕਸਬੇ ਰਮਦਾਸ ਵਿਖੇ ਆਪਣੇ ਹੱਥੀਂ ਕੀਤਾ। (੧੫-੯-੧੬੩੧)

(ਅ) ਮਹਾਰਾਜਾ ਸ਼ੇਰ ਸਿੰਘ, ਕੰਵਰ ਪ੍ਰਤਾਪ ਸਿੰਘ ਤੇ ਰਾਜਾ ਧਿਆਨ ਸਿੰਹੁ ਡੋਗਰਾ, ਇਹ ਤਿੰਨੇ ਅਜੀਤ ਸਿੰਘ ਅਤੇ ਲਹਿਣਾ ਸਿੰਘ ਸੰਧਾਂਵਾਲੀਏ ਦੇ ਹੱਥੋਂ ਕਤਲ ਹੋਏ। (੧੫-੯-੧੮੪੩)

■

**ਗੁਰਬਾਣੀ ਵਿਚਾਰ:**

# ਭਾਦੁਇ ਭਰਮਿ ਭੁਲਾਣੀਆ...

ਭਾਦੁਇ ਭਰਮਿ ਭੁਲਾਣੀਆ ਦੂਜੈ ਲਗਾ ਹੇਤੁ॥
ਲਖ ਸੀਗਾਰ ਬਣਾਇਆ ਕਾਰਜਿ ਨਾਹੀ ਕੇਤੁ॥
ਜਿਤੁ ਦਿਨਿ ਦੇਹ ਬਿਨਸਸੀ ਤਿਤੁ ਵੇਲੈ ਕਹਸਨਿ ਪ੍ਰੇਤੁ॥
ਪਕੜਿ ਚਲਾਇਨਿ ਦੂਤ ਜਮ ਕਿਸੈ ਨ ਦੇਨੀ ਭੇਤੁ॥
ਛਡਿ ਖੜੋਤੇ ਖਿਨੈ ਮਾਹਿ ਜਿਨ ਸਿਉ ਲਗਾ ਹੇਤੁ॥
ਹਥ ਮਰੋੜੈ ਤਨੁ ਕਪੇ ਸਿਆਹਹੁ ਹੋਆ ਸੇਤੁ॥
ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ॥
ਨਾਨਕ ਪ੍ਰਭ ਸਰਣਾਗਤੀ ਚਰਣ ਬੋਹਿਥ ਪ੍ਰਭ ਦੇਤੁ॥
ਸੇ ਭਾਦੁਇ ਨਰਕਿ ਨ ਪਾਈਅਹਿ ਗੁਰੁ ਰਖਣ ਵਾਲਾ ਹੇਤੁ॥੭॥

***(ਪੰਨਾ ੧੩੪)***

ਜਿਵੇਂ ਭਾਦਰੋਂ (ਦੇ ਤ੍ਰਾਟਕੇ ਤੇ ਘੁੰਮੇ) ਵਿਚ (ਮਨੁੱਖ ਬਹੁਤ ਘਬਰਾਂਦਾ ਹੈ, ਤਿਵੇਂ) ਜਿਸ ਜੀਵ-ਇਸਤਰੀ ਦਾ ਪਿਆਰ ਪ੍ਰਭੂ-ਪਤੀ ਤੋਂ ਬਿਨਾਂ ਕਿਸੇ ਹੋਰ ਨਾਲ ਲੱਗਦਾ ਹੈ, ਉਹ ਭਟਕਣਾ ਦੇ ਕਾਰਨ ਜੀਵਨ ਦੇ ਸਹੀ ਰਸਤੇ ਤੋਂ ਖੁੰਝ ਜਾਂਦੀ ਹੈ, ਉਹ ਭਾਵੇਂ ਲੱਖਾਂ ਹਾਰ-ਸ਼ਿੰਗਾਰ ਕਰੇ, (ਉਸ ਦੇ) ਕਿਸੇ ਕੰਮ ਨਹੀਂ ਆਉਂਦੇ ।

ਜਿਸ ਦਿਨ ਮਨੁੱਖ ਦਾ ਸਰੀਰ ਨਾਸ਼ ਹੋਵੇਗਾ (ਜਦੋਂ ਮਨੁੱਖ ਮਰ ਜਾਏਗਾ) ਉਸ ਵੇਲੇ (ਸਾਰੇ ਸਾਕ-ਅੰਗ) ਆਖਣਗੇ ਕਿ ਇਹ ਹੁਣ ਗੁਜ਼ਰ ਗਿਆ ਹੈ । (ਲੋਥ ਅਪਵਿੱਤਰ ਪਈ ਹੈ, ਇਸ ਨੂੰ ਛੇਤੀ ਬਾਹਰ ਲੈ ਚੱਲੋ)। ਜਮਦੂਤ (ਜ਼ਿੰਦ ਨੂੰ) ਫੜ ਕੇ ਅੱਗੇ ਲਾ ਲੈਂਦੇ ਹਨ, ਕਿਸੇ ਨੂੰ (ਇਹ) ਭੇਤ ਨਹੀਂ ਦੱਸਦੇ (ਕਿ ਕਿੱਥੇ ਲੈ ਚੱਲੇ ਹਾਂ)। (ਜਿਨ੍ਹਾਂ ਸੰਬੰਧੀਆਂ ਨਾਲ (ਸਾਰੀ ਉਮਰ ਬੜਾ) ਪਿਆਰ ਬਣਿਆ ਰਹਿੰਦਾ ਹੈ, ਉਹ ਪਲ ਵਿਚ ਹੀ ਸਾਥ ਛੱਡ ਬੈਠਦੇ ਹਨ।

(ਮੌਤ ਆਈ ਵੇਖ ਕੇ ਮਨੁੱਖ) ਬੜਾ ਪਛੁਤਾਉਂਦਾ ਹੈ, ਉਸ ਦਾ ਸਰੀਰ ਔਖਾ ਹੁੰਦਾ ਹੈ, ਉਹ ਕਾਲੇ ਤੋਂ ਚਿੱਟਾ ਪਿਆ ਹੁੰਦਾ ਹੈ (ਘਬਰਾਹਟ ਨਾਲ ਇਕ ਰੰਗ ਆਉਂਦਾ ਹੈ, ਇਕ ਜਾਂਦਾ ਹੈ) । ਇਹ ਸਰੀਰ ਮਨੁੱਖ ਦੇ ਕੀਤੇ ਕਰਮਾਂ ਦਾ ਖੇਤ ਹੈ, ਜੋ ਕੁਝ ਮਨੁੱਖ ਇਸ ਵਿਚ ਬੀਜਦਾ ਹੈ, ਉਹੀ ਫ਼ਸਲ ਵੱਢਦਾ ਹੈ (ਜਿਹੇ ਕਰਮ ਕਰਦਾ ਹੈ, ਤੇਹਾ ਫਲ ਪਾਉਂਦਾ ਹੈ)।

ਹੇ ਨਾਨਕ! ਜਿਨ੍ਹਾਂ ਦਾ ਰਾਖਾ ਤੇ ਹਿਤੂ ਗੁਰੂ ਬਣਦਾ ਹੈ, ਉਹ ਨਰਕ ਵਿਚ ਨਹੀਂ ਪਾਏ ਜਾਂਦੇ, (ਕਿਉਂਕਿ ਗੁਰੂ ਦੀ ਕਿਰਪਾ ਨਾਲ) ਉਹ ਪਰਮਾਤਮਾ ਦੀ ਸ਼ਰਨ ਵਿਚ ਆ ਜਾਂਦੇ ਹਨ, ਗੁਰੂ ਉਨ੍ਹਾਂ ਨੂੰ ਵਾਹਿਗੁਰੂ ਦੇ ਚਰਨ-ਰੂਪ ਜਹਾਜ਼ (ਵਿਚ ਚੜ੍ਹਾ) ਦਿੰਦਾ ਹੈ॥੭॥

■

*ਸੰਪਾਦਕੀ...*

# ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਵਿਲੱਖਣਤਾ

ਦੁਨੀਆਂ 'ਤੇ ਬਹੁਤ ਸਾਰੇ ਧਰਮ ਅਤੇ ਉਨ੍ਹਾਂ ਦੇ ਆਪਣੇ-ਆਪਣੇ ਪਵਿੱਤਰ ਧਰਮ ਗ੍ਰੰਥ ਵੀ ਹਨ। ਧਰਮ ਗ੍ਰੰਥ ਹੀ ਧਰਮ ਦੀ ਵਿਰਾਸਤ ਦਾ ਫ਼ਖ਼ਰ ਹੁੰਦੇ ਹਨ। ਇਨ੍ਹਾਂ ਧਰਮ ਗ੍ਰੰਥਾਂ ਵਿੱਚ ਧਰਮ ਦੇ ਪੈਗ਼ੰਬਰਾਂ, ਪੀਰਾਂ ਜਾਂ ਗੁਰੂਆਂ ਦੇ ਇਲਹਾਮੀ ਪੈਗ਼ਾਮ ਹੁੰਦੇ ਹਨ। ਇਸ ਲਈ ਧਰਮ ਗ੍ਰੰਥਾਂ ਜਾਂ ਧਰਮ ਦੇ ਬਾਨੀਆਂ ਤੋਂ ਬਿਨਾਂ ਧਰਮ ਦੀ ਹੋਂਦ ਨੂੰ ਕਿਆਸ ਨਹੀਂ ਕੀਤਾ ਜਾ ਸਕਦਾ। ਧਰਮ ਬਾਨੀਆਂ ਦੇ ਪ੍ਰਵਚਨਾਂ ਨੂੰ ਲੰਮੇਰੇ ਸਮਿਆਂ ਲਈ ਧਰਮ ਦੇ ਅਨੁਯਾਈਆਂ ਤਕ ਪਹੁੰਚਾਉਣ ਲਈ ਅਤੇ ਸਦੀਵੀ ਤੌਰ 'ਤੇ ਧਰਮ ਨਾਲ ਜੋੜ ਕੇ ਰੱਖਣ ਲਈ ਧਰਮ ਗ੍ਰੰਥ ਹੀ ਰਸਤਾ ਨਿਰਧਾਰਤ ਕਰਦੇ ਹਨ। ਇਨ੍ਹਾਂ ਪਵਿੱਤਰ ਧਰਮ ਗ੍ਰੰਥਾਂ ਕਰਕੇ ਹੀ ਸੈਂਕੜੇ-ਹਜ਼ਾਰਾਂ ਸਾਲਾਂ ਪੁਰਾਣੀ ਧਰਮ ਦੀ ਵਿਰਾਸਤ ਨੂੰ ਸੰਭਾਲ ਕੇ ਰੱਖਿਆ ਜਾ ਸਕਦਾ ਹੈ। ਜਿਹੜੀਆਂ ਕੌਮਾਂ ਨੇ ਧਰਮ ਗ੍ਰੰਥਾਂ ਦੀ ਵਿਰਾਸਤ ਨੂੰ ਸੰਭਾਲਣ ਵਿੱਚ ਅਸਮਰੱਥਾ ਪ੍ਰਗਟਾਈ ਹੈ, ਉਹ ਆਪਣੀ ਹੋਂਦ ਗਵਾ ਬੈਠੇ ਹਨ ਜਾਂ ਗਵਾ ਸਕਦੇ ਹਨ।

ਧਰਮ ਗ੍ਰੰਥਾਂ ਦੇ ਇਤਿਹਾਸ ਸਬੰਧੀ ਅਧਿਐਨ ਕਰਨ ਉਪਰੰਤ ਇਹ ਗੱਲ ਸਾਹਮਣੇ ਆਉਂਦੀ ਹੈ ਕਿ ਉਨ੍ਹਾਂ ਧਰਮ ਗ੍ਰੰਥਾਂ ਨੂੰ ਕਿਸੇ ਵੀ ਧਰਮ ਦੇ ਬਾਨੀ ਦੁਆਰਾ ਆਪ ਜਾਂ ਆਪਣੀ ਦੇਖ-ਰੇਖ ਵਿੱਚ ਸੰਪਾਦਤ ਨਹੀਂ ਕੀਤਾ ਗਿਆ, ਬਲਕਿ ਇਹ ਧਰਮ ਗ੍ਰੰਥ ਉਨ੍ਹਾਂ ਦੇ ਚੇਲਿਆਂ ਦੁਆਰਾ ਜਾਂ ਅਨੁਯਾਈਆਂ ਦੀ ਸਿਮਰਤੀ ਵਿੱਚੋਂ ਲੰਮੇ ਸਮੇਂ ਬਾਅਦ ਹੋਂਦ ਵਿੱਚ ਆਏ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ (ਉਸ ਸਮੇਂ ਸ੍ਰੀ ਆਦਿ ਗ੍ਰੰਥ ਸਾਹਿਬ) ਧਰਮ ਗ੍ਰੰਥਾਂ ਦੇ ਇਤਿਹਾਸ ਵਿੱਚ ਅਜਿਹੇ ਵਿੱਲਖਣ ਗ੍ਰੰਥ ਹਨ, ਜਿਨ੍ਹਾਂ ਦੀ ਸੰਪਾਦਨਾ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਆਪਣੀ ਰਹਿਨੁਮਾਈ ਵਿੱਚ ਭਾਈ ਗੁਰਦਾਸ ਜੀ ਤੋਂ ਲਿਖਾਈ ਦੀ ਸੇਵਾ ਲੈ ਕੇ ਆਪ ਕਰਵਾਈ। ਇਸ ਪਾਵਨ ਪਵਿੱਤਰ ਗ੍ਰੰਥ ਸਾਹਿਬ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ (ਸ੍ਰੀ ਦਰਬਾਰ ਸਾਹਿਬ) ਜੀ ਵਿਖੇ ਭਾਦੋਂ ਸੁਦੀ ਏਕਮ ੧੬੬੧ ਬਿਕਰਮੀ (੧੬੦੪ ਈ.) ਨੂੰ ਪ੍ਰਕਾਸ਼ ਕੀਤਾ ਗਿਆ ਅਤੇ ਗੁਰੂ-ਘਰ ਦੇ ਅਨਿੰਨ ਸੇਵਕ ਤੇ ਬ੍ਰਹਮ ਗਿਆਨੀ ਬਾਬਾ ਬੁੱਢਾ ਜੀ ਨੂੰ ਇਸ ਦੀ ਟਹਿਲ ਸੇਵਾ ਲਈ ਪਹਿਲਾ ਗ੍ਰੰਥੀ ਨਿਯੁਕਤ ਕੀਤਾ। ਫਿਰ ੧੭੦੬ ਈ. ਨੂੰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੀ ਦੇਖ-ਰੇਖ ਵਿੱਚ ਭਾਈ ਮਨੀ ਸਿੰਘ ਜੀ ਤੋਂ ਲਿਖਾਰੀ ਦੀ ਸੇਵਾ ਲੈ ਕੇ ਦਮਦਮਾ ਸਾਹਿਬ (ਸਾਬ੍ਹੋ ਕੀ ਤਲਵੰਡੀ) ਦੇ ਅਸਥਾਨ 'ਤੇ ਸ੍ਰੀ ਆਦਿ ਗ੍ਰੰਥ ਸਾਹਿਬ ਵਿੱਚ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਬਾਣੀ ਦਰਜ ਕਰਕੇ ਸੰਪੂਰਨਤਾ ਬਖ਼ਸ਼ੀ। ਦਸਵੇਂ ਪਾਤਸ਼ਾਹ ਜੀ ਨੇ ਆਪਣਾ ਅੰਤਿਮ ਸਮਾਂ ਨਜ਼ਦੀਕ ਜਾਣ ਕੇ ਸੱਚਖੰਡ ਸ੍ਰੀ ਹਜ਼ੂਰ ਸਾਹਿਬ ਅਬਿਚਲ ਨਗਰ ਨਾਂਦੇੜ ਵਿਖੇ ਸ੍ਰੀ ਆਦਿ ਗ੍ਰੰਥ ਸਾਹਿਬ ਨੂੰ ਗੁਰਿਆਈ ਬਖ਼ਸ਼ ਕੇ ਸਿੱਖਾਂ ਦਾ ਸਦੀਵੀ ਗੁਰੂ 'ਸ੍ਰੀ ਗੁਰੂ ਗ੍ਰੰਥ ਸਾਹਿਬ' ਸਥਾਪਤ ਕੀਤਾ।

ਉਪਰੋਕਤ ਅਨੁਸਾਰ ਕਿਸੇ ਵੀ ਧਰਮ ਗ੍ਰੰਥ ਨੂੰ ਗੁਰੂ ਦੀ ਪਦਵੀ ਪ੍ਰਾਪਤ ਨਹੀਂ ਹੋਈ। ਸ੍ਰੀ ਗੁਰੂ ਗ੍ਰੰਥ ਸਾਹਿਬ ਹੀ ਅਜਿਹੇ ਧਰਮ ਗ੍ਰੰਥ ਹਨ ਜਿਨ੍ਹਾਂ ਨੂੰ ਗੁਰੂ ਸਾਹਿਬ ਵੱਲੋਂ ਗੁਰੂ ਦੀ ਪਦਵੀ ਪ੍ਰਾਪਤ ਹੈ। ਤੀਜੀ ਗੱਲ ਇਸ ਪਾਵਨ ਪਵਿੱਤਰ ਗ੍ਰੰਥ ਵਿੱਚ ਗੁਰੂ ਸਾਹਿਬਾਨ ਦੇ ਨਾਲ-ਨਾਲ ਭਗਤ ਸਾਹਿਬਾਨ, ਭੱਟ ਸਾਹਿਬਾਨ ਤੇ ਗੁਰੂ-ਘਰ ਦੇ ਕੁਝ ਨਿਕਟਵਰਤੀ ਗੁਰਸਿੱਖਾਂ ਦੀ ਬਾਣੀ ਦਰਜ ਹੈ। ਜੋ ਵੱਖ-ਵੱਖ ਇਲਾਕਿਆਂ, ਧਰਮਾਂ ਆਦਿ ਨਾਲ ਸੰਬੰਧ ਰੱਖਦੇ ਸਨ। ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਸੰਰਚਨਾ ਦਾ ਵੱਡਾ ਭਾਗ ਰਾਗਾਂ ਦੀ ਨਿਸ਼ਚਿਤ ਤਰਤੀਬ 'ਤੇ ਨਿਰਧਾਰਤ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਸਾਰੇ ਧਰਮਾਂ ਦੇ ਲੋਕਾਂ ਨੂੰ ਸਰਬ-

ਕਲਿਆਣਕਾਰੀ ਸੰਦੇਸ਼ ਤੇ ਉਪਦੇਸ਼ ਦਿੰਦੇ ਹਨ। ਜਿੱਥੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਪਾਵਨ ਪਵਿੱਤਰ ਬਾਣੀ ਦਾ ਪਾਠ ਕਰਨਾ ਹਰ ਗੁਰਸਿੱਖ ਆਪਣਾ ਸੁਭਾਗ ਸਮਝਦਾ ਹੈ, ਉਥੇ ਹੀ ਅਨੇਕਾਂ ਗ਼ੈਰ-ਸਿੱਖ ਵੀ ਸ਼ਰਧਾ-ਵੱਸ ਨਤਮਸਤਕ ਹੁੰਦੇ ਹਨ।

ਵਿਸ਼ਵ ਭਰ ਦੇ ਧਰਮ ਗ੍ਰੰਥਾਂ ਦੀ ਲੜੀ ਵਿੱਚ ਸਿੱਖ ਧਰਮ ਦੇ ਪਵਿੱਤਰ ਗ੍ਰੰਥ, ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਜਿੱਥੇ ਸਿੱਖ ਧਰਮ, ਦਰਸ਼ਨ, ਸਾਹਿਤ ਤੇ ਸਿੱਖ ਸਭਿਆਚਾਰ ਦੀ ਅਨਮੋਲ ਵਿਰਾਸਤ ਹਨ, ਉਥੇ ਦੁਨੀਆਂ ਭਰ ਦੀਆਂ ਸਮਾਜਕ ਅਲਾਮਤਾਂ ਨੂੰ ਦੂਰ ਕਰਨ, ਭਾਈਚਾਰਕ ਸਾਂਝ ਸਥਾਪਤ ਕਰਨ, ਰੱਬੀ ਏਕਤਾ, ਕੁਦਰਤੀ ਵਾਤਾਵਰਣ ਆਦਿ ਦੀ ਸਾਂਭ-ਸੰਭਾਲ ਕਰਨ ਦੇ ਸਰਬਸਾਂਝੇ ਉਪਦੇਸ਼ ਦੇ ਰਹੇ ਹਨ।

ਅੱਜ ਜਦੋਂ ਸਮੁੱਚਾ ਸੰਸਾਰ ਪਦਾਰਥਵਾਦੀ, ਈਰਖਾਵਾਦੀ, ਦਵੈਸ਼ਵਾਦੀ ਤੇ ਅਧਰਮ ਦੀ ਅੱਗ ਵਿਚ ਸੜ ਰਿਹਾ ਹੈ ਤਾਂ ਅਜਿਹੇ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਦਰਜ ਪਾਵਨ ਉਪਦੇਸ਼ ਮਨੁੱਖੀ ਕਲਿਆਣ ਲਈ ਸੰਸਾਰ ਭਰ ਵਿਚ ਸ਼ਾਂਤੀ ਦਾ ਵਾਤਾਵਰਣ ਸਿਰਜ ਸਕਦੇ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਸਰਬ-ਸਾਂਝੀਵਾਲਤਾ ਦੇ ਮੁਜੱਸਮੇ ਹਨ, ਜੋ ਸਮੁੱਚੀ ਮਨੁੱਖਤਾ ਨੂੰ ਆਪਣੇ ਕਲਾਵੇ ਵਿਚ ਲੈਂਦਿਆਂ 'ਉਪਦੇਸੁ ਚਹੁ ਵਰਨਾ ਕਉ ਸਾਝਾ' ਦਾ ਪਰਉਪਕਾਰੀ ਸੰਦੇਸ਼ ਦਿੰਦੇ ਹਨ। ■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ। ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ੍ਰੀ ਗੁਰੂ ਗ੍ਰੰਥ ਸਾਹਿਬ

*-ਬੀਬੀ ਜਗੀਰ ਕੌਰ**

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਹਾਨਤਾ ਅਤੇ ਗੌਰਵਤਾ ਅਦੁੱਤੀ ਹੈ। ਸਿੱਖ ਕੌਮ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਅਥਾਹ ਸ਼ਰਧਾ ਅਤੇ ਵਿਸ਼ਵਾਸ ਰੱਖਦੀ ਹੈ। ਇਹ ਪਾਵਨ ਪਵਿੱਤਰ ਗ੍ਰੰਥ ਮਨੁੱਖੀ ਭਾਈਚਾਰਾ, ਏਕਤਾ ਤੇ ਮਨੁੱਖ ਦੇ ਰੋਜ਼ਾਨਾ ਦੇ ਜੀਵਨ ਵਿਚ ਮਾਰਗ ਦਰਸ਼ਨ ਕਰਨ ਵਾਲਾ ਹੈ। ਇਸ ਦੇ ਉਪਦੇਸ਼ ਸਮੁੱਚੀ ਮਨੁੱਖਤਾ ਦੇ ਕਲਿਆਣ ਲਈ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਵਡਿਆਈ ਇਸ ਵਿਚ ਗੁਰੂ ਸਾਹਿਬਾਨ ਤੇ ਵੱਖ-ਵੱਖ ਮਹਾਂਪੁਰਸ਼ਾਂ ਦੀ ਸੁਸ਼ੋਭਿਤ ਪਾਵਨ ਬਾਣੀ ਦਾ ਸਰਬ-ਸਾਂਝਾ ਹੋਣਾ ਤੇ ਸਰਬੱਤ ਦੇ ਭਲੇ ਦਾ ਪੈਗ਼ਾਮ ਦੇਣ ਕਰਕੇ ਹੈ। ਸਾਰੇ ਧਰਮਾਂ ਦੇ ਆਪੋ-ਆਪਣੇ ਧਰਮ ਗ੍ਰੰਥ ਹਨ ਪਰ ਕਿਸੇ ਨੂੰ ਗੁਰੂ ਪਦਵੀ ਪ੍ਰਾਪਤ ਨਹੀਂ। ਦੁਨੀਆਂ ਦੇ ਇਤਿਹਾਸ ਵਿਚ ਨਿਰਸੰਦੇਹ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਐਸੇ ਮਹਾਨ ਗ੍ਰੰਥ ਹਨ, ਜਿਨ੍ਹਾਂ ਨੂੰ ਗੁਰੂ ਦੀ ਪਦਵੀ ਪ੍ਰਾਪਤ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਰੋਜ਼ਾਨਾ ਪ੍ਰਕਾਸ਼ ਕਰਨ ਉਪਰੰਤ ਹੁਕਮ ਲਿਆ ਜਾਂਦਾ ਹੈ ਅਤੇ ਸ਼ਾਮ ਨੂੰ ਸੁਖਆਸਣ ਕੀਤਾ ਜਾਂਦਾ ਹੈ। ਦੁਨੀਆਂ ਦੇ ਜਿੰਨੇ ਵੀ ਧਾਰਮਿਕ ਗ੍ਰੰਥ ਹਨ, ਉਹ ਸਾਰੇ ਹੀ ਉਨ੍ਹਾਂ ਦੇ ਰਚਣਹਾਰਿਆਂ ਤੋਂ ਬਾਅਦ ਤਿਆਰ ਕੀਤੇ ਗਏ ਹਨ, ਉਨ੍ਹਾਂ ਉਪਰ ਕਰਤੇ ਦੀ ਕੋਈ ਮੋਹਰ ਛਾਪ ਨਹੀਂ। ਸ੍ਰੀ ਗੁਰੂ ਗ੍ਰੰਥ ਸਾਹਿਬ ਇੱਕ ਅਜਿਹਾ ਧਰਮ ਗ੍ਰੰਥ ਹੈ, ਜਿਸ ਨੂੰ ਗੁਰੂ ਸਾਹਿਬ ਨੇ ਆਪਣੇ ਹੱਥੀਂ ਤਿਆਰ ਕਰ ਕੇ ਸੰਪੂਰਨਤਾ ਬਖ਼ਸ਼ੀ ਤੇ ਗੁਰੂ ਪਦਵੀ 'ਤੇ ਸੁਭਾਇਮਾਨ ਕੀਤਾ।

ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਰਚਨਾ ਦਾ ਸੰਕਲਪ ਸ੍ਰੀ ਗੁਰੂ ਨਾਨਕ ਦੇਵ ਜੀ ਤੋਂ ਹੀ ਆਰੰਭ ਹੋ ਗਿਆ ਸੀ। ਉਨ੍ਹਾਂ ਨੇ ਜਿੱਥੇ ਬਾਣੀ ਉਚਾਰੀ ਉਥੇ ਅਧਿਆਤਮਕ ਮਹਾਂਪੁਰਸ਼ਾਂ ਦੀ ਬਾਣੀ ਇਕੱਠੀ ਵੀ ਕੀਤੀ ਜੋ ਗੁਰੂ ਸਾਹਿਬਾਨ ਰਾਹੀਂ ਸ੍ਰੀ ਗੁਰੂ ਅਰਜਨ ਦੇਵ ਜੀ ਤਕ ਪਹੁੰਚੀ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਹੋਰ ਮਹਾਨ ਕਾਰਜਾਂ ਦੇ ਨਾਲ ਸ੍ਰੀ ਆਦਿ ਗ੍ਰੰਥ ਸਾਹਿਬ ਦੀ ਸੰਪਾਦਨਾ ਕਰ ਕੇ ਸੰਸਾਰ ਭਰ ਦੇ ਧਾਰਮਿਕ ਗ੍ਰੰਥਾਂ ਦੇ ਇਤਿਹਾਸ ਵਿਚ ਵਿਲੱਖਣ ਮਹੱਤਤਾ ਰੱਖਣ ਵਾਲਾ ਕਾਰਜ ਕੀਤਾ।

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬੀੜ ਤਿਆਰ ਕਰਨ ਲਈ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਦੱਖਣ ਦਿਸ਼ਾ ਵੱਲ ਰਮਣੀਕ ਤੇ ਸੁਹਾਵਣੀ ਥਾਂ, ਜਿਥੇ ਅੱਜਕਲ੍ਹ ਗੁਰਦੁਆਰਾ ਰਾਮਸਰ ਸਾਹਿਬ ਸਥਿਤ ਹੈ, ਚੁਣਿਆ। ਸਤਿਗੁਰੂ ਜੀ ਲਿਖਵਾਉਂਦੇ ਤੇ ਭਾਈ ਗੁਰਦਾਸ ਜੀ ਲਿਖਦੇ ਰਹੇ। ਸ੍ਰੀ ਗੁਰੂ ਅਰਜਨ ਦੇਵ ਜੀ ਦਾ ਮਨੋਰਥ ਗੁਰੂ ਸਾਹਿਬਾਨ ਦੀ ਬਾਣੀ ਨੂੰ ਰਲਗੱਡ ਹੋਣ ਤੋਂ ਬਚਾਉਣਾ ਅਤੇ ਹੋਰ ਮਹਾਂਪੁਰਸ਼ਾਂ ਦੀ ਬਾਣੀ ਨੂੰ ਪ੍ਰਮਾਣਿਕ ਰੂਪ ਦੇਣਾ ਸੀ।

ਉਸ ਸਮੇਂ ਦੇਸ਼-ਦੇਸ਼ਾਂਤਰਾਂ ਵਿਚ ਆਮ ਸੰਗਤਾਂ ਨੂੰ ਪਤਾ ਲੱਗ ਗਿਆ ਸੀ ਕਿ ਪਾਵਨ ਬੀੜ ਤਿਆਰ ਹੋ ਰਹੀ ਹੈ। ਸਿੱਖਾਂ ਦੀ ਤੀਬਰ ਇੱਛਾ ਸੀ ਕਿ ਬੀੜ ਜਲਦੀ ਤੋਂ ਜਲਦੀ ਤਿਆਰ ਹੋ ਕੇ ਪ੍ਰਕਾਸ਼ ਰੂਪ ਵਿਚ ਆਵੇ ਤਾਂ ਜੋ ਅਸੀਂ ਦਰਸ਼ਨ ਤੇ ਪਾਠ ਕਰਕੇ ਆਤਮਕ ਸ਼ਾਂਤੀ ਤੇ ਖੁਸ਼ੀਆਂ ਪ੍ਰਾਪਤ ਕਰ ਸਕੀਏ।

ਰਾਮਸਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੇ ਸਥਾਨ 'ਤੇ ਸ੍ਰੀ ਆਦਿ ਗ੍ਰੰਥ ਸਾਹਿਬ ਦੀ ਸੰਪੂਰਨਤਾ ਹੋਣ ਉਪਰੰਤ ਭਾਦੋਂ ਸੁਦੀ ਏਕਮ ਸੰਮਤ ੧੬੬੧ (ਸੰਨ ੧੬੦੪ ਈ.) ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ

**ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਵਿਖੇ ਪਹਿਲਾ ਪ੍ਰਕਾਸ਼ ਕੀਤਾ ਗਿਆ। ਸ੍ਰੀ ਆਦਿ ਗ੍ਰੰਥ ਸਾਹਿਬ ਜੀ ਦੀ ਟਹਿਲ ਸੇਵਾ ਕਰਨ ਲਈ ਬਾਬਾ ਬੁੱਢਾ ਜੀ ਨੂੰ ਪਹਿਲੇ ਗ੍ਰੰਥੀ ਨਿਯੁਕਤ ਕੀਤਾ ਗਿਆ। ਸ੍ਰੀ ਆਦਿ ਗ੍ਰੰਥ ਸਾਹਿਬ ਦਾ ਪ੍ਰਕਾਸ਼ ਕਰਨ ਉਪਰੰਤ ਪਹਿਲਾ ਹੁਕਮਨਾਮਾ ਆਇਆ–

*ਸੂਹੀ ਮਹਲਾ ੫*

*ਸੰਤਾ ਕੇ ਕਾਰਜਿ ਆਪਿ ਖਲੋਇਆ ਹਰਿ ਕੰਮੁ ਕਰਾਵਣਿ ਆਇਆ ਰਾਮ॥*

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਸ੍ਰੀ ਆਦਿ ਗ੍ਰੰਥ ਸਾਹਿਬ ਵਿਚ ੧੭੦੬ ਈ. ਨੂੰ ਦਮਦਮਾ ਸਾਹਿਬ ਤਲਵੰਡੀ ਸਾਬੋ ਦੇ ਅਸਥਾਨ 'ਤੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਬਾਣੀ ਦਰਜ ਕਰ ਕੇ ਸੰਪੂਰਨਤਾ ਬਖ਼ਸ਼ੀ। ਇਸ ਕਾਰਜ ਸਮੇਂ ਭਾਈ ਮਨੀ ਸਿੰਘ ਜੀ ਤੋਂ ਲਿਖਾਈ ਦੀ ਸੇਵਾ ਲਈ ਗਈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜੋਤੀ-ਜੋਤਿ ਸਮਾਉਣ ਤੋਂ ਪਹਿਲਾਂ ਸ੍ਰੀ ਆਦਿ ਗ੍ਰੰਥ ਸਾਹਿਬ ਨੂੰ ਗੁਰਿਆਈ ਬਖ਼ਸ਼ ਕੇ ਸਮੁੱਚੇ ਖਾਲਸਾ ਪੰਥ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਤਾਬਿਆ ਕੀਤਾ।

'ਬਾਣੀ ਗੁਰੂ ਗੁਰੂ ਹੈ ਬਾਣੀ' ਦੀ ਪ੍ਰੰਪਰਾ ਦਾ ਜੋ ਰਹੱਸ ਪਹਿਲੇ ਗੁਰੂ ਸਾਹਿਬਾਨ ਨੇ ਪ੍ਰਗਟਾਇਆ ਸੀ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਉਸ ਰਹੱਸ ਨੂੰ ਸਾਕਾਰ ਰੂਪ ਪ੍ਰਦਾਨ ਕਰਕੇ ਹਮੇਸ਼ਾ ਲਈ ਸਪੱਸ਼ਟ ਤੇ ਨਿਸ਼ਚਿਤ ਕਰ ਦਿੱਤਾ ਕਿ ਬਾਣੀ ਹੀ ਗੁਰੂ ਹੈ। ਸ਼ਬਦ-ਗੁਰੂ ਨੂੰ ਗੁਰਿਆਈ ਦੇਣਾ ਦੁਨੀਆਂ ਦੇ ਧਾਰਮਿਕ ਇਤਿਹਾਸ ਅੰਦਰ ਕ੍ਰਾਂਤੀਕਾਰੀ ਅਤੇ ਨਿਵੇਕਲਾ ਅਧਿਆਇ ਹੋ ਨਿਬੜਿਆ, ਜੋ ਮਨੁੱਖੀ ਅਗਵਾਈ ਲਈ ਬੇਹੱਦ ਸਾਰਥਕ ਤੇ ਨਰੋਆ ਹੈ।

ਸਭ ਸਿਖਨ ਕੋ ਹੁਕਮ ਹੈ ਗੁਰੂ ਮਾਨਿਓ ਗ੍ਰੰਥ ਦਾ ਅਰਥ ਕੋਈ ਲੁਕਿਆ ਛਿਪਿਆ ਨਹੀਂ ਹੈ ਬਲਕਿ ਚੜ੍ਹੇ ਹੋਏ ਸੂਰਜ ਦੀ ਨਿਆਈ ਪ੍ਰਤੱਖ ਹੈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਇਹ ਹੁਕਮ ਮੰਨਣ ਲਈ ਆਦੇਸ਼ ਜਾਰੀ ਕੀਤੇ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੇ ਹਰ ਭੀੜ ਤੇ ਸੰਕਟ ਸਮੇਂ ਸਮੁੱਚੀ ਮਨੁੱਖਤਾ ਦੀ ਅਗਵਾਈ ਕੀਤੀ ਹੈ ਤੇ ਹੁਣ ਵੀ ਕਰ ਰਹੇ ਹਨ। ਸਿਰਫ ਲੋੜ ਹੈ ਇਸ ਦੇ ਤਾਬਿਆ ਹੋਣ ਦੀ। ਗੁਰੂ ਸਾਹਿਬਾਨ ਧੰਨ ਹਨ ਜਿਨ੍ਹਾਂ ਨੇ ਬਾਣੀ ਦੁਆਰਾ ਉਪਦੇਸ਼ ਦੇ ਕੇ ਸਾਰੇ ਜਗਤ ਉਤੇ ਮਹਾਨ ਉਪਕਾਰ ਕੀਤਾ:

*ਸੋ ਸਤਿਗੁਰੁ ਪੂਰਾ ਧਨੁ ਧੰਨੁ ਹੈ ਜਿਨਿ ਹਰਿ ਉਪਦੇਸੁ ਦੇ ਸਭ ਸ੍ਰਿਸ੍ਟਿ ਸਵਾਰੀ ॥*

*(ਪੰਨਾ ੫੮੬)*

■

# ਗੁਰਬਾਣੀ ਦੀ ਸਮਕਾਲੀ ਪ੍ਰਸੰਗਿਕਤਾ

-ਡਾ. ਰਾਜਵਿੰਦਰ ਸਿੰਘ 'ਜੋਗਾ'*

ਅੱਜ ਦਾ ਵਿਗਿਆਨਕ ਯੁੱਗ ਇੱਕੀਵੀਂ ਸਦੀ ਵਿਚ ਵਿਚਰ ਰਿਹਾ ਹੈ। ਇਸ ਦੀਆਂ ਪਦਾਰਥਕ ਪ੍ਰਾਪਤੀਆਂ ਬਹੁਤ ਹੀ ਆਕਰਸ਼ਿਤ ਹਨ। ਸਾਇੰਸ ਨੇ ਵੱਡੀ ਪੱਧਰ 'ਤੇ ਪ੍ਰਕ੍ਰਿਤੀ ਉਪਰ ਆਪਣਾ ਅਧਿਕਾਰ ਜਮਾ ਲਿਆ ਹੈ। ਜਿਸ ਦੇ ਤਹਿਤ ਉਹ ਵਿਗਿਆਨਕ ਯੰਤਰਾਂ ਰਾਹੀਂ ਪਹਿਲਾਂ ਹੀ ਮੌਸਮ ਅਤੇ ਹੋਰ ਵਾਪਰਨ ਵਾਲੀਆਂ ਘਟਨਾਵਾਂ ਬਾਰੇ ਜਾਣਕਾਰੀ ਦੇ ਦਿੰਦੇ ਹਨ। ਇੰਨੇ ਸਾਧਨਾਂ ਕਰਕੇ ਸੰਸਾਰ ਇੱਕ ਛੋਟੇ ਪਿੰਡ ਦੇ ਰੂਪ ਵਿਚ ਉਭਰ ਕੇ ਸਾਹਮਣੇ ਆਇਆ ਹੈ। ਸੰਚਾਰ ਸਾਧਨਾਂ ਨੇ ਮਨੁੱਖ ਨੂੰ ਗੱਲ-ਬਾਤ ਰਾਹੀਂ ਬਾਹਰੀ ਤੌਰ 'ਤੇ ਇੱਕ ਦੂਜੇ ਦੇ ਨੇੜੇ ਤਾਂ ਲੈ ਆਂਦਾ ਹੈ, ਪਰ ਇਸ ਨੇੜਤਾ ਕਰਕੇ ਬਹੁਤ ਸਾਰੇ ਰਿਸ਼ਤਿਆਂ ਵਿਚ ਦੂਰੀਆਂ ਵੀ ਵਧੀਆਂ ਹਨ। ਜਿੰਨਾਂ ਇਕ-ਦੂਜੇ ਨੂੰ ਨੇੜੇ ਸਮਝਿਆ ਜਾਂਦਾ ਹੈ, ਓਨਾਂ ਹੀ ਉਹ ਮਾਨਸਿਕ ਤੌਰ 'ਤੇ ਇਕ-ਦੂਜੇ ਤੋਂ ਦੂਰ ਜਾ ਰਹੇ ਹਨ। ਹਰ ਇਕ ਮਨੁੱਖ ਕਿਸੇ ਨਾ ਕਿਸੇ ਰੂਪ ਵਿਚ ਆਪਣੀਆਂ ਦੁਨਿਆਵੀ ਲੋੜਾਂ ਕਰਕੇ ਇਕ-ਦੂਜੇ ਨਾਲ ਜੁੜਿਆ ਹੋਇਆ ਹੈ ਜੋ ਕਿ ਮੋਹ ਅਤੇ ਗਰਜ਼ ਦੀਆਂ ਤੰਦਾਂ ਕਰਕੇ ਹੁੰਦਾ ਹੈ। 'ਅਜਿਹੀਆਂ ਪ੍ਰਾਪਤੀਆਂ ਦੇ ਦੌਰ ਵਿਚ ਵੀ ਅਜੋਕਾ ਮਨੁੱਖ ਬੇਚੈਨ, ਅੰਦਰੋਂ ਸੱਖਣਾ ਅਤੇ ਮਾਨਸਿਕ ਗੁੰਝਲਾਂ ਵਿਚ ਗ੍ਰਸਤ ਹੈ। ਅਨਾਤਮ ਜਗਤ ਉਪਰ ਉਸ ਦਾ ਅਧਿਕਾਰ ਤਾਂ ਵੱਧ ਰਿਹਾ ਹੈ, ਪਰ ਉਸ ਦੇ ਆਪਣੇ ਅੰਦਰਲੇ ਆਤਮ-ਜਗਤ ਵਿਚਲਾ ਟਿਕਾਅ ਉਸ ਕੋਲੋਂ ਖੰਡਿਤ ਹੋ ਰਿਹਾ ਹੈ। ਮਾਨਵੀ ਸਮਾਜ ਅੰਦਰ ਜਿਹੜੀਆਂ ਅਲਾਮਤਾਂ ਪ੍ਰਗਟ ਹੋ ਰਹੀਆਂ ਹਨ, ਉਹ ਅਵੱਸ਼ ਹੀ ਮਨੁੱਖੀ ਚਰਿੱਤਰ ਦੇ ਪਤਨ ਦੀਆਂ ਪ੍ਰਤੀਕ ਹਨ। ਮਨੁੱਖੀ ਚਰਿੱਤਰ ਦਾ ਨਿਘਾਰ ਨਿਰਸੰਦੇਹ ਮਨੁੱਖ ਦੇ ਅੰਦਰਲੇ ਸੰਸਾਰ ਦੀ ਟੁੱਟ-ਭੱਜ ਦਾ ਸੂਚਕ ਹੈ। ਪਦਾਰਥਕ ਪ੍ਰਾਪਤੀਆਂ ਦੇ ਸਿਖ਼ਰ ਉਪਰ ਪਹੁੰਚ ਕੇ ਵੀ ਮਨੁੱਖ ਆਪਣੀ ਇਸ ਅੰਦਰਲੀ ਸਰਾਪੀ ਅਵਸਥਾ ਕਾਰਣ ਅਸ਼ਾਂਤ ਹੈ, ਭਟਕ ਰਿਹਾ ਹੈ'।[੧] ਉਹ ਸੁੱਖਾਂ ਦੇ ਸਾਧਨਾਂ ਨੂੰ ਮਾਣਦਾ ਹੋਇਆ ਵੀ ਦੁਖੀ ਹੈ। ਅੱਜ ਦੇ ਮਨੁੱਖ ਅੰਦਰ ਭਰਾਤਰੀਭਾਵ, ਹਮਦਰਦੀ, ਸਹਿਣਸ਼ੀਲਤਾ ਵਰਗੀਆਂ ਕਦਰਾਂ-ਕੀਮਤਾਂ ਖ਼ਤਮ ਹੁੰਦੀਆਂ ਜਾ ਰਹੀਆਂ ਹਨ। ਉਹ ਐਸ਼ੋ-ਆਰਾਮ ਦੇ ਸਾਧਨਾਂ ਵਿਚ ਖੇਡਦਾ ਹੋਇਆ ਵੀ ਸੱਖਣਾਪਣ ਅਤੇ ਦੁੱਖਾਂ ਨੂੰ ਮਹਿਸੂਸ ਕਰ ਰਿਹਾ ਹੈ। ਉਸ ਦਾ ਇਹ ਸੱਖਣਾਪਣ ਅਤੇ ਸਰਾਪੀ ਹੋਈ, ਭਟਕ ਰਹੀ ਮਾਨਵੀ ਹੋਂਦ ਨਵੀਆਂ ਤ੍ਰਾਸਦੀਆਂ ਨੂੰ ਜਨਮ ਦੇ ਰਹੀ ਹੈ। ਸਮਾਜ ਵਿਚਲਾ ਨੈਤਿਕ ਨਿਘਾਰ ਖ਼ਤਰੇ ਦੀਆਂ ਹੱਦਾਂ ਪਾਰ ਕਰ ਰਿਹਾ ਹੈ। ਜਿਸ ਕਰਕੇ ਜੁਰਮ ਵੱਧ ਰਹੇ ਹਨ। ਸਮਾਜਿਕ ਅਸ਼ਾਂਤੀ ਫੈਲ ਰਹੀ ਹੈ। ਕੋਈ ਵੀ ਮਨੁੱਖ ਮਹਿਫ਼ੂਜ ਨਹੀਂ ਹੈ। ਰੋਜ਼ਾਨਾ ਹੀ ਘਟਨਾਵਾਂ ਵਾਪਰਦੀਆਂ ਹਨ। ਲੁੱਟਾਂ-ਖੋਹਾਂ ਦੇ ਮਾਮਲੇ, ਜ਼ਮੀਨੀਂ ਝਗੜਿਆਂ ਵਿਚ ਕਤਲੋਂ-ਗਾਰਤ, ਬਲਾਤਕਾਰ ਆਦਿ ਦੀਆਂ ਆਮ ਖਬਰਾਂ ਸੁਣਨ ਵਿਚ ਆਉਂਦੀਆਂ ਹਨ।

ਪਦਾਰਥਕ ਵਸਤੂਆਂ ਦੀ ਭੱਜ-ਦੌੜ ਕਾਰਨ ਮਨੁੱਖ ਪਦਾਰਥਵਾਦੀ ਸੋਚ ਦਾ ਅਨੁਯਾਈ ਹੋ ਚੁੱਕਿਆ ਹੈ। ਅੱਜ ਦਾ ਮਨੁੱਖ ਮਸ਼ੀਨ ਦੀ ਤਰ੍ਹਾਂ ਕਾਰਜ ਕਰ ਰਿਹਾ ਹੈ। ਇਸ ਦਾ ਵੱਡਾ ਕਾਰਨ ਨੈਤਿਕ ਕਦਰਾਂ-ਕੀਮਤਾਂ ਤੋਂ ਦੂਰ ਹੋਣਾ ਹੈ। ਦੁਨਿਆਵੀ ਵਸਤੂਆਂ ਮਨੁੱਖ ਦੇ ਲਈ ਹਨ ਨਾ ਕੇ ਮਨੁੱਖ ਵਸਤੂਆਂ ਲਈ ਬਣਿਆ ਹੈ। ਹਰੇਕ ਮਾਤਾ ਪਿਤਾ ਦੀ ਇਕੋ ਸੋਚ ਹੁੰਦੀ ਹੈ ਕਿ ਉਨ੍ਹਾਂ ਦੀ ਔਲਾਦ ਪੜ੍ਹ-ਲਿਖ ਕੇ ਇੰਜੀਨੀਅਰ

*ਰੀਸਰਚ ਸਕਾਲਰ, ਸਿੱਖ ਇਤਿਹਾਸ ਰੀਸਰਚ ਬੋਰਡ ਅਤੇ ਐਸੋਸੀਏਟ ਸੰਪਾਦਕ, ਗੁਰਦੁਆਰਾ ਗਜ਼ਟ, ਸ਼੍ਰੋਮਣੀ ਗੁ:ਪ੍ਰ:ਕਮੇਟੀ।

ਜਾਂ ਡਾਕਟਰ ਆਦਿ ਬਣੇ। ਅਜਿਹੀ ਸੋਚ ਨਾਲ ਉਹ ਆਪਣਾ ਉਦੇਸ਼ ਤਾਂ ਪੂਰਾ ਕਰ ਲੈਂਦੇ ਹਨ ਪਰ ਉਹ ਕਈ ਵਾਰ ਇਨਸਾਨੀਅਤ ਵਾਲੇ ਗੁਣਾਂ ਤੋਂ ਵਾਂਝੇ ਰਹਿ ਜਾਂਦੇ ਹਨ। ਜਿਹੜੇ ਸੰਸਕਾਰ ਮਾਤਾ ਪਿਤਾ ਤੋਂ ਮਿਲਣੇ ਹਨ। ਉਹ ਨਹੀਂ ਮਿਲਦੇ ਕਿਉਂਕਿ ਮਾਪਿਆਂ ਕੋਲ ਵੀ ਸਮਾਂ ਨਹੀਂ ਹੈ। ਉਹ ਵੀ ਪਹਿਲਾਂ ਹੀ ਪਦਾਰਥਵਾਦੀ ਦੌੜ ਦੀ ਕਤਾਰ ਵਿਚ ਖਲੋਤੇ ਹੁੰਦੇ ਹਨ। ਬੱਚਿਆਂ ਨੂੰ ਛੋਟੀ ਉਮਰ ਵਿਚ ਹੀ ਖੇਡਣ ਲਈ ਸਰੀਰਕ ਤੌਰ 'ਤੇ ਨਹੀਂ ਬਲਕਿ ਦਿਮਾਗੀ ਤੌਰ 'ਤੇ ਆਧੁਨਿਕ ਯੰਤਰਾਂ (ਕੰਪਿਊਟਰ, ਮੋਬਾਈਲ ਆਦਿ) ਰਾਹੀਂ ਸਿਰਫ ਦਿਮਾਗੀ ਖੇਡਾਂ ਖੇਡਣ ਲਈ ਪ੍ਰੇਰਿਆ ਜਾਂਦਾ ਹੈ। ਇਸ ਦਾ ਭਾਵ ਇਹ ਨਹੀਂ ਕਿ ਮੈਂ ਆਧੁਨਿਕ ਪੜ੍ਹਾਈ ਦੇ ਤੌਰ ਤਰੀਕਿਆਂ ਦੇ ਵਿਰੁੱਧ ਹਾਂ। ਮੇਰਾ ਮਤਲਬ ਹੈ ਕਿ ਜਿਹੜੇ ਬੱਚਿਆਂ ਨੇ ਚੰਗੇ ਸਮਾਜ ਦੀ ਸਿਰਜਣਾ ਕਰਨੀ ਹੈ, ਉਨ੍ਹਾਂ ਦੇ ਬੌਧਿਕ ਤੇ ਸਰੀਰਕ ਵਿਕਾਸ ਵੱਲ ਧਿਆਨ ਨਹੀਂ ਦਿੱਤਾ ਜਾ ਰਿਹਾ। ਬੱਚਿਆਂ ਨੂੰ ਪੜ੍ਹਾਈ ਦੇ ਨਾਲ-ਨਾਲ ਨੈਤਿਕ ਕਦਰਾਂ-ਕੀਮਤਾਂ ਦਾ ਗਿਆਨ ਦੇਣਾ ਅਤਿ ਜ਼ਰੂਰੀ ਹੈ। ਜੋ ਧਰਮ ਦੀਆਂ ਸਿੱਖਿਆਵਾਂ ਰਾਹੀਂ ਸੌਖੇ ਤਰੀਕੇ ਸਿਖਾਇਆ ਜਾ ਸਕਦਾ ਹੈ।

ਭਾਰਤੀ ਦਰਸ਼ਨ ਵਿਚ ਮਨੁੱਖੀ ਜੀਵਨ ਦੇ ਉਦੇਸ਼ ਨੂੰ ਪੁਰਸ਼ਾਰਥ ਕਿਹਾ ਗਿਆ ਹੈ ਅਤੇ ਪੁਰਸ਼ਾਰਥ ਚਾਰ ਮੰਨੇ ਗਏ ਹਨ, ਧਰਮ, ਅਰਥ, ਕਾਮ ਅਤੇ ਮੋਕਸ਼। ਇਨ੍ਹਾਂ ਵਿਚੋਂ 'ਧਰਮ' ਉੱਚਤਾ ਹੈ ਅਤੇ ਸਦਗੁਣਾਂ ਨੂੰ ਪ੍ਰਯੋਗ ਵਿਚ ਲਿਆਉਂਦਾ ਹੈ। ਧਰਮ ਸ਼ਬਦ ਦੀ ਵਰਤੋਂ ਕਰਤੱਵ, ਪਵਿੱਤਰ ਨਿਯਮ ਦੇ ਅਰਥਾਂ ਵਿਚ ਹੁੰਦੀ ਹੈ। 'ਅਰਥ' ਆਰਥਿਕ ਜਾਂ ਭੌਤਿਕ ਪ੍ਰਾਪਤੀ ਹੈ। 'ਕਾਮ' ਇੱਛਾਵਾਂ ਦੀ ਤ੍ਰਿਪਤੀ ਜਾਂ ਸੁੱਖ ਹੈ। 'ਮੋਕਸ਼' ਦਾ ਭਾਵ ਅਹੰ ਤੋਂ ਮੁਕਤੀ, ਸੰਸਾਰਿਕ ਦੁੱਖਾਂ ਤੋਂ ਮੁਕਤੀ ਅਤੇ ਆਵਾਗਮਨ ਤੋਂ ਮੁਕਤੀ ਵੀ ਲਿਆ ਜਾਂਦਾ ਹੈ।[੨]

ਜਦੋਂ ਇਹ ਨਿਰਣਾ ਕਰਨਾ ਹੋਵੇ ਕਿ ਧਰਮ, ਅਰਥ, ਕਾਮ ਅਤੇ ਮੋਕਸ਼ ਵਿਚੋਂ ਸਰਬੋਤਮ ਪੁਰਸ਼ਾਰਥ ਕਿਹੜਾ ਹੈ ਤਾਂ ਭਾਰਤੀ ਚਿੰਤਨ ਦੇ ਵਧੇਰੇ ਸੰਪ੍ਰਦਾਈ ਮੋਕਸ਼ ਨੂੰ ਹੀ ਮਹੱਤਤਾ ਦਿੰਦੇ ਹਨ ਚੂੰਕਿ ਬਹੁਤੇ ਦਰਸ਼ਨ ਇਸ ਜਗਤ ਨੂੰ ਦੁੱਖਾਂ ਦਾ ਘਰ ਮੰਨਦੇ ਹਨ ਅਤੇ ਇੰਨ੍ਹਾਂ ਤੋਂ ਮੁਕਤੀ ਪ੍ਰਾਪਤ ਕਰ ਲੈਣ ਨੂੰ ਹੀ ਮੋਕਸ਼ ਮੰਨਦੇ ਹਨ। ਚਾਰਵਾਕ ਦਰਸ਼ਨ ਵਿਚ ਲੌਕਿਕ ਸੁੱਖ ਨੂੰ ਹੀ ਪਰਮ ਸੁੱਖ ਸਮਝਿਆ ਗਿਆ ਹੈ ਅਤੇ ਅਰਥ ਨੂੰ ਉਸ ਦੀ ਪ੍ਰਾਪਤੀ ਲਈ ਸਾਧਨ ਮੰਨਿਆ ਗਿਆ ਹੈ। ਜੈਨ ਮਤ ਅਨੁਸਾਰ ਮੁਕਤੀ ਪ੍ਰਾਪਤੀ ਦਾ ਸਾਧਨ ਧਰਮ ਹੈ। ਏਥੇ ਧਰਮ ਸ਼ਬਦ ਦਾ ਪ੍ਰਯੋਗ ਨੈਤਿਕ ਅਰਥਾਂ ਵਿਚ ਹੋਇਆ ਹੈ।[੩] ਇਸ ਤਰ੍ਹਾਂ ਦੂਸਰੇ ਧਰਮਾਂ ਵਿਚ ਵੀ ਕਿਸੇ ਨਾ ਕਿਸੇ ਰੂਪ ਵਿਚ ਮੋਕਸ਼ ਨੂੰ ਮੁੱਖ ਮੰਨਿਆ ਗਿਆ ਹੈ। ਅੱਜ ਦਾ ਮਨੁੱਖ ਕੇਵਲ ਅਰਥ ਅਤੇ ਕਾਮ ਨੂੰ ਹੀ ਮੁੱਖ ਮੰਨ ਬੈਠਾ ਹੈ। ਗੁਰਬਾਣੀ ਵਿਚ ਸੰਦੇਸ਼ ਹੈ ਕਿ ਮਨੁੱਖ ਚਾਰੇ ਪੁਰਸ਼ਾਰਥਾਂ ਨੂੰ ਬਰਾਬਰ ਰੱਖੇ। ਇਕੱਲੇ ਧਰਮ ਅਤੇ ਮੋਕਸ਼ ਨਾਲ ਵੀ ਕੰਮ ਨਹੀਂ ਚੱਲਣਾ। ਅਰਥ ਅਤੇ ਕਾਮ ਨੂੰ ਵੀ ਸੰਜਮ ਰਾਹੀਂ ਨਾਲ ਲੈ ਕੇ ਤੁਰਨਾ ਪਏਗਾ। ਸਿੱਖ ਇਤਿਹਾਸ ਵਿਚ ਇਕ ਸਾਖੀ ਆਉਂਦੀ ਹੈ- ਇਕ ਬਾਰ ਸ੍ਰੀ ਗੁਰੂ ਹਰਗੋਬਿੰਦ ਸਾਹਿਬ ਜੀ ਸ਼ਾਹੀ ਬਾਣੇ ਵਿਚ ਘੋੜੇ 'ਤੇ ਸਵਾਰ ਹੋ ਕੇ ਜਾ ਰਹੇ ਸਨ ਤੇ ਰਸਤੇ ਵਿਚ ਰਾਮਦਾਸ ਫਕੀਰ ਮਿਲਿਆ ਉਸ ਨੇ ਕਿਹਾ ਕਿ ਗੁਰੂ ਨਾਨਕ ਸਾਹਿਬ ਦੀ ਗੱਦੀ 'ਤੇ ਸ਼ਾਹੀ ਠਾਠ-ਬਾਠ, ਘੋੜ-ਸਵਾਰੀ, ਫੌਜਾਂ, ਗ੍ਰਹਿਸਥ ਆਦਿ ਸ਼ੋਭਦਾ ਨਹੀਂ। ਤਾਂ ਗੁਰੂ ਜੀ ਨੇ ਉੱਤਰ ਦਿੱਤਾ। ਇਸਤਰੀ ਈਮਾਨ ਹੈ, ਪੁੱਤਰ ਨਿਸ਼ਾਨ ਹੈ, ਮਾਇਆ ਗੁਜ਼ਰਾਨ ਹੈ। ਇਹ ਉੱਤਰ ਸੁਣ ਕੇ ਰਾਮਦਾਸ ਫਕੀਰ ਨੇ ਕਿਹਾ ਇਹ ਬਾਤ ਮੇਰੇ ਮਨ ਕੋ ਭਾਵਤੀ ਹੈ। ਕਹਿਣ ਤੋਂ ਭਾਵ ਗੁਰਬਾਣੀ ਉਪਦੇਸ਼ ਦਿੰਦੀ ਹੈ ਕਿ ਸੰਸਾਰ ਵਿਚ ਰਹਿੰਦਿਆ ਅਤੇ ਸਾਰੇ ਕਾਰ-ਵਿਹਾਰ ਕਰਦਿਆਂ ਮਨੁੱਖ ਨੂੰ ਵਿਕਾਸ ਕਰਨਾ ਚਾਹੀਦਾ ਹੈ:

*ਨਾਨਕ ਸਤਿਗੁਰਿ ਭੇਟਿਐ ਪੂਰੀ ਹੋਵੈ ਜੁਗਤਿ॥*
*ਹਸੰਦਿਆ ਖੇਲੰਦਿਆ ਪੈਨੰਦਿਆ ਖਾਵੰਦਿਆ ਵਿਚੇ ਹੋਵੈ ਮੁਕਤਿ॥੨॥* [੪]

ਸਥਿਤੀ ਦਾ ਵਿਅੰਗ ਇਹ ਹੈ ਕਿ ਅਜੋਕੇ ਮਨੁੱਖ ਨੇ ਧਰਮ ਅਤੇ ਮੋਕਸ਼ ਨੂੰ ਨਜ਼ਰ-ਅੰਦਾਜ਼ ਕਰਕੇ ਸਿਰਫ ਅਰਥ ਅਤੇ ਕਾਮ ਨੂੰ ਹੀ ਪ੍ਰਮੁੱਖ ਮੰਨ ਲਿਆ ਹੈ। ਵਿਅਕਤੀ ਦਾ ਪ੍ਰਮੁੱਖ ਮਨੋਰਥ ਕੇਵਲ ਭੌਤਿਕ ਜਾਂ ਪਦਾਰਥਕ ਪ੍ਰਾਪਤੀਆਂ ਹੀ ਨਹੀਂ। ਇਹ ਭੌਤਿਕ ਲੋੜਾਂ ਜਾਂ ਪਦਾਰਥਕ ਪ੍ਰਾਪਤੀਆਂ ਕੀ ਹਨ? ਖਾਣ-ਪੀਣ, ਪਹਿਨਣ, ਰਹਿਣ ਲਈ ਘਰ-ਮਕਾਨ ਤੇ ਜੀਵਨ ਦੀਆਂ ਇਹ ਲੋੜਾਂ ਪੂਰੀਆਂ ਕਰਨ ਲਈ ਪੈਸਾ, ਜਾਇਦਾਦ ਆਦਿ। ਇਸ ਉਦੇਸ਼ ਦੀ ਪ੍ਰਾਪਤੀ ਲਈ ਅੱਜ ਦਾ ਮਨੁੱਖ ਸੰਸਾਰਿਕ ਵਸਤੂਆਂ ਨਾਲ ਮੋਹ ਪਾ ਕੇ ਢੇਰਾਂ ਦੇ ਢੇਰ ਇਕੱਠੇ ਕਰ ਰਿਹਾ ਹੈ। ਜਿਸ ਕਰ ਕੇ ਦੁੱਖ ਭੋਗ ਰਿਹਾ ਹੈ। 'ਹੀਨਯਾਨ' ਬੁੱਧ ਮਤ ਅਨੁਸਾਰ ਪਿਆਰੇ ਵਿਅਕਤੀ ਜਾਂ ਪਿਆਰੀ ਵਸਤੂ ਦੇ ਗਵਾਚ ਜਾਣ ਨਾਲ ਦੁੱਖ ਹੁੰਦਾ ਹੈ ਪਰ ਜਿਸ ਵਿਅਕਤੀ ਦਾ ਕੋਈ ਪਿਆਰਾ ਵਿਅਕਤੀ ਜਾਂ ਪਿਆਰੀ ਵਸਤੂ ਨਹੀਂ ਹੈ ਉਹ ਦੁੱਖ ਤੋਂ ਮੁਕਤ ਹੈ।[੫] ਦੁੱਖ ਦਾ ਸਬੰਧ ਮੋਹ ਅਤੇ ਮਾਇਆ (ਗੁਰਬਾਣੀ ਅਨੁਸਾਰ ਮਾਇਆ ਕੇਵਲ ਪੈਸਾ ਨਹੀਂ) ਨਾਲ ਹੈ ਇਸਦੀ ਸਾਖੀ ਗੁਰਬਾਣੀ ਭਰਦੀ ਹੈ।

*-ਮਾਇਆ ਮੋਹੁ ਸਭੁ ਕੂੜੁ ਹੈ ਕੂੜੋ ਹੋਇ ਗਇਆ॥*
*ਹਉਮੈ ਝਗੜਾ ਪਾਇਓਨੁ ਝਗੜੈ ਜਗੁ ਮੁਇਆ॥*[੬]
*-ਜਬ ਕਛੁ ਪਾਵੈ ਤਬ ਗਰਬੁ ਕਰਤੁ ਹੈ॥*
*ਮਾਇਆ ਗਈ ਤਬ ਰੋਵਨੁ ਲਗਤੁ ਹੈ॥*[੭]

ਅਜੋਕੇ ਪਦਾਰਥਵਾਦੀ ਯੁੱਗ ਦੇ ਮਾਨਵ ਲਈ ਪ੍ਰਭੂ ਦੀ ਉਪਮਾ, ਸਾਧ-ਸੰਗਤ ਦੀ ਮਹੱਤਤਾ, ਹੁਕਮ/ਰਜ਼ਾ ਦੀ ਦੀਰਘ ਪਛਾਣ, ਜਗਤ ਦੀ ਨਾਸ਼ਮਾਨਤਾ ਅਤੇ ਨਾਮ-ਖੁਮਾਰੀ ਦੀ ਅਹਿਮੀਅਤ ਨੂੰ ਸਮਝਣ ਲਈ ਮਨੁੱਖ ਕੋਲ ਜੀਵਨ-ਮੁੱਲਾਂ ਵਾਲਾ ਜ਼ਰਖੇਜ਼ ਖ਼ਜ਼ਾਨਾਂ ਮੌਜੂਦ ਹੈ ਪਰ ਉਸ ਨੇ ਅਜਿਹੇ ਮੁੱਲਵਾਨ ਤੇ ਗੌਰਵਮਈ ਵਿਰਸੇ ਵੱਲੋਂ ਅੱਖਾਂ ਮੀਟੀਆਂ ਹੋਈਆਂ ਹਨ। ਅਧਿਆਤਮਕ ਸੰਸਾਰ ਦੇ ਅਗੰਮੀ ਪ੍ਰਵਚਨ ਹੀ ਉਸ ਦੀ ਅੰਦਰਲੀ ਡਾਵਾਂਡੋਲ ਮਨੋ-ਅਵਸਥਾ ਨੂੰ ਇਕਾਗਰ ਕਰ ਸਕਦੇ ਹਨ। ਅਧਿਆਤਮਕ ਅਤੇ ਰਹੱਸਮਈ ਪ੍ਰਵਚਨਾਂ ਨੂੰ ਸਿਰਫ ਅੰਧ ਵਿਸ਼ਵਾਸ ਜਾਂ ਅਰਥਹੀਣ ਕਹਿ ਕੇ ਵਰਤਮਾਨ ਮਨੁੱਖ ਇਕ ਅਜਿਹੀ ਗੰਭੀਰ ਭੁੱਲ ਕਰ ਰਿਹਾ ਹੈ ਜੋ ਉਸ ਦੀ ਜ਼ਿੰਦਗੀ ਨੂੰ ਅਰਥ ਦੇਣ ਦੀ ਭੂਮਿਕਾ ਨਿਭਾਅ ਸਕਦੇ ਹਨ। ਅਗੰਮੀ ਵਚਨਾਂ ਵੱਲੋਂ ਬੇਮੁੱਖ ਹੋਇਆ ਮਨੁੱਖ ਮਾਨਸਿਕ ਸੰਤਾਪ ਹੰਢਾਅ ਰਿਹਾ ਹੈ। ਜਿਸ ਦਾ ਇਲਾਜ ਡਾਕਟਰਾਂ ਕੋਲ ਨਹੀਂ ਹੈ। ਈਰਖਾ, ਵੈਰ-ਵਿਰੋਧ ਅਤੇ ਮਨੁੱਖ ਦੀ ਬਿਮਾਰ ਮਾਨਸਿਕਤਾ ਇਸੇ ਸੰਤਾਪ ਦੀਆਂ ਅਲਾਮਤਾਂ ਹਨ।

ਸਦਾਚਾਰਕ ਮੰਡਲ ਵਿਚ ਹਉਮੈ ਹੀ ਹੰਕਾਰ ਦਾ ਨਾਉਂ ਹੈ। ਆਪਣੀ ਹੈਂਕੜ ਨੂੰ ਹੋਰਨਾਂ ਤਾਈਂ ਜਿਤਲਾਉਣਾ ਤੇ ਏਸ ਦੇ ਅਸਰ ਹੇਠ ਸਮਾਜ ਦੇ ਟਿਕਾਅ ਨੂੰ ਹੇਠਾਂ-ਉਤਾਂਹ ਕਰਨਾ ਅਹੰਕਾਰ ਹੈ। ਗੁਰੂ ਸਾਹਿਬ ਇਕ ਸ਼ਬਦ ਵਿਚ ਪੁਰਾਣੇ ਰਿਸ਼ੀਆਂ ਅਤੇ ਧਨਵਾਨ ਆਦਿ ਦੇ ਨਾਉਂ ਲੈ ਕੇ ਦੱਸਦੇ ਹਨ ਕਿ ਕਿਵੇਂ ਅਹੰਕਾਰ ਦੇ ਕਾਰਣ ਉਹ ਸ਼ਾਂਤੀ ਪ੍ਰਾਪਤ ਨਾ ਕਰ ਸਕੇ। ਫ਼ੋਕਾ ਗਿਆਨ, ਫ਼ੌਜਾਂ ਦਾ ਜ਼ੋਰ, ਖ਼ਜ਼ਾਨਿਆਂ ਦੀ ਹੋਂਦ, ਵੱਡੇ ਰਾਜ-ਭਾਗ, ਬ੍ਰਹਮਾ, ਬਲਰਾਜ, ਹਰੀਚੰਦ, ਹਰਨਾਕਸ਼, ਰਾਵਣ, ਜਰਾਸੰਧ, ਦੁਰਯੋਧਨ, ਜਨਮੇਜਾ ਅਤੇ ਕੰਸ਼ ਆਦਿ ਨੂੰ ਸੁੱਖ ਤੇ ਸ਼ਾਂਤੀ ਨਾ ਦੇ ਸਕੇ'।[੮]

**-ਬ੍ਰਹਮੈ ਗਰਬੁ ਕੀਆ ਨਹੀ ਜਾਨਿਆ॥ ਬੇਦ ਕੀ ਬਿਪਤਿ ਪੜੀ ਪਛੁਤਾਨਿਆ॥...**
***...ਬਲਿ ਰਾਜਾ ਮਾਇਆ ਅਹੰਕਾਰੀ॥ ਜਗਨ ਕਰੈ ਬਹੁ ਭਾਰ ਅਫਾਰੀ॥***[੯]

ਜਦੋਂ ਸੰਸਾਰ ਦੀ ਗੱਲ ਕਰਦੇ ਹਾਂ ਕਿ ਮਨੁੱਖ ਦੀ ਹਾਲਤ ਬੜੀ ਅਜੀਬੋ-ਗਰੀਬ ਹੋਈ ਪਈ ਹੈ। ਉਹ ਹਰ ਸਮੇਂ ਸੁਖੀ ਰਹਿਣਾ ਲੋਚਦਾ ਹੈ ਤੇ ਇਸ ਦੀ ਖਾਤਰ ਵਧੇਰੇ ਮਾਇਕ ਪ੍ਰਾਪਤੀਆਂ ਦੇ ਸਾਧਨਾਂ ਵਿਚ ਜੁੱਟਿਆ ਹੈ। ਮਾਇਆ ਉਸ ਉੱਤੇ ਇੰਨੀਂ ਭਾਰੂ ਹੋਈ ਪਈ ਹੈ ਕਿ ਉਹ (ਮਨੁੱਖ) ਇਸ ਦੀ ਪ੍ਰਾਪਤੀ

ਲਈ ਹਰ ਜਣੇ-ਖਣੇ ਦੀ ਜੀ ਹਜ਼ੂਰੀ (ਚਾਪਲੂਸੀ) ਕਰ ਰਿਹਾ ਹੈ। ਇੰਞ ਸੁੱਖਾਂ ਦੇ ਸਾਧਨ ਜੁਟਾਉਂਦਿਆਂ ਹੋਇਆਂ ਸੁੱਖ ਦੀ ਪ੍ਰਾਪਤੀ ਲਈ ਉਸ ਨੇ ਸਾਰਾ ਜੀਵਨ ਗੁਜ਼ਾਰ ਦਿੱਤਾ, ਉਹ ਸੁੱਖ ਤਾਂ ਨਹੀਂ ਮਿਲਿਆ ਪਰ ਮਾਨਸਿਕ ਭਟਕਣਾ ਹੋਰ ਵੱਧ ਗਈ। ਗੁਰਬਾਣੀ ਮਨੁੱਖ ਦੀ ਮਾਨਸਿਕ ਹਾਲਤ ਦਾ ਚਿਤ੍ਰਣ ਪੇਸ਼ ਕਰਦੀ ਹੈ:

*ਬਿਰਥਾ ਕਹਉ ਕਉਨ ਸਿਉ ਮਨ ਕੀ॥*
*ਲੋਭਿ ਗ੍ਰਸਿਓ ਦਸ ਹੂ ਦਿਸ ਧਾਵਤ ਆਸਾ ਲਾਗਿਓ ਧਨ ਕੀ॥...*
*...ਨਾਨਕ ਹਰਿ ਜਸੁ ਕਿਉ ਨਹੀ ਗਾਵਤ ਕੁਮਤਿ ਬਿਨਾਸੈ ਤਨ ਕੀ॥* [੧੦]

ਜ਼ਰਾ ਆਪਣੇ ਆਲੇ-ਦੁਆਲੇ ਨਜ਼ਰ ਮਾਰੀਏ। ਹਰ ਪਾਸੇ ਮਨੁੱਖ ਬਹੁਤਾ ਧਨ ਇਕੱਠਾ ਕਰਨ ਅਤੇ ਆਪਣੇ ਅਹੁਦਿਆਂ ਨੂੰ ਵੱਡਿਆਂ ਕਰਨ ਦੇ ਯਤਨਾਂ ਵਿਚ ਜੁੱਟੇ ਨਜ਼ਰ ਆਉਂਦੇ ਹਨ। ਜੇ ਵਪਾਰੀ ਲੋਕ ਗਲਤ ਤਰੀਕਿਆਂ ਨਾਲ ਧਨ ਇਕੱਠਾ ਕਰ ਰਹੇ ਹਨ, ਤਾਂ ਦਫਤਰਾਂ ਵਿਚ ਕੰਮ ਕਰ ਰਹੇ ਲੋਕ ਰਿਸ਼ਵਤ ਲੈ ਕੇ ਧਨ ਪ੍ਰਾਪਤੀ ਦੀ ਲਾਲਸਾ ਪੂਰੀ ਕਰ ਰਹੇ ਹਨ। ਕਈ ਵੱਡੇ-ਵੱਡੇ ਮੰਤਰੀਆਂ ਤੋਂ ਲੈ ਕੇ ਛੋਟੇ ਚਪੜਾਸੀ ਤਕ ਸਭ ਮਾਇਆ ਪ੍ਰਾਪਤੀ ਦੀ ਦੌੜ ਵਿਚ ਲੱਗੇ ਹੋਏ ਹਨ। ਪਰ ਕੀ ਉਹ ਸੁਖੀ ਹਨ? ਨਹੀਂ, ਮਾਇਆ ਨੇ ਉਨ੍ਹਾਂ ਲਈ ਚਿੰਤਾ-ਰੋਗ ਪੈਦਾ ਕਰ ਕੇ ਰੱਖ ਦਿਤਾ ਹੈ, ਜਿਸ ਨੇ ਉਨ੍ਹਾਂ ਦੀ ਨੀਂਦ ਹਰਾਮ ਕਰ ਦਿੱਤੀ ਹੈ। ਕਾਲੇ ਧਨ ਵਾਲਿਆਂ ਨੂੰ ਇਹੀ ਚਿੰਤਾ ਖਾਈ ਜਾ ਰਹੀ ਹੈ ਕਿ ਉਹ ਇਸ ਕਾਲੇ ਧਨ ਨੂੰ ਸਫੈਦ ਕਿਵੇਂ ਬਣਾਉਣ। ਫਿਰ ਇਸ ਧਨ ਨਾਲ ਅਮੀਰ ਲੋਕਾਂ ਦੇ ਲੜਕੇ-ਲੜਕੀਆਂ ਜਿਸ ਕਦਰ ਮਾਪਿਆਂ ਤੋਂ ਬਾਗੀ ਹੋ ਰਹੇ ਹਨ, ਇਹ ਅਮੀਰਾਂ ਲਈ ਸਿਰ ਦਰਦੀ ਦਾ ਕਾਰਨ ਹੈ। ਇਕ ਅਮੀਰ ਦੂਸਰੇ ਅਮੀਰ ਨੂੰ ਵੇਖ-ਵੇਖ ਕੇ ਉਂਞ ਹੀ ਦੁਖੀ ਹੋਈ ਜਾਂਦਾ ਹੈ। ਇਕ-ਦੂਜੇ ਤੋਂ ਵੱਡਾ ਬਣਨ ਦੀ ਲਾਲਸਾ ਉਨ੍ਹਾਂ ਨੂੰ ਹੋਰ ਫ਼ਰੇਬੀ, ਧੋਖੇਬਾਜ਼ ਅਤੇ ਲੋਕਾਂ ਦਾ ਹੱਕ ਮਾਰਨ ਵਾਲੇ ਬਣਾ ਰਹੀ ਹੈ। ਅਜਿਹੇ ਲੋਕ ਖੁਦ ਤਾਂ ਦੁਖੀ ਹੁੰਦੇ ਹਨ, ਹੋਰਨਾਂ ਦੇ ਸੁੱਖ-ਚੈਨ ਲਈ ਵੀ ਵਿਘਨਕਾਰੀ ਬਣ ਜਾਂਦੇ ਹਨ।[੧੧] ਅਜਿਹਾ ਕਮਾਇਆ ਧਨ ਜਗਤ ਵਿਚ ਪਾਪਾਂ ਦੀ ਨੀਂਹ ਰੱਖਦਾ ਹੈ। ਜਦੋਂ ਪਾਪ ਹੁੰਦੇ ਹਨ ਤਾਂ ਮਨੁੱਖ ਇਨ੍ਹਾਂ ਪਾਪਾਂ ਨੂੰ ਗੁਪਤ ਰੱਖਣ ਦੀ ਚਿੰਤਾ ਵਿਚ ਦੁਖੀ ਹੁੰਦਾ ਹੈ। ਗੁਰੂ ਨਾਨਕ ਸਾਹਿਬ ਨੇ ਸੱਜਣ ਠੱਗ ਅਤੇ ਦੁਨੀ ਚੰਦ ਆਦਿ ਵਰਗਿਆਂ ਨੂੰ ਸਮਝਾਇਆ ਸੀ। ਸਾਲਸ ਰਾਇ ਜੌਹਰੀ ਬੜਾ ਵੱਡਾ ਹੀਰੇ-ਜੁਆਹਰਾਂ ਦਾ ਵਿਉਪਾਰੀ ਤੇ ਪਾਰਖੂ ਸੀ ਪਰ ਅਣਮੁੱਲੇ ਜੀਵਨ ਦੀ ਪਰਖ ਨਹੀਂ ਕਰ ਸਕਿਆ ਸੀ। ਗੁਰੂ ਜੀ ਨੇ ਕਿਰਪਾ ਕੀਤੀ ਆਦਰਸ਼ ਜੀਵਨ ਜਿਉਣ ਦਾ ਮਾਰਗ ਦੱਸਿਆ। ਇਸੇ ਤਰ੍ਹਾਂ ਅੱਜ ਵੀ ਗੁਰਬਾਣੀ ਇਸ ਅਣਮੁੱਲੇ ਜੀਵਨ ਦੀ ਅਸਲੀਅਤ ਬਾਰੇ ਹਰੇਕ ਮਨੁੱਖ ਨੂੰ ਬੋਧ ਕਰਵਾਉਂਦੀ ਹੈ:

*-ਮਾਣਸ ਜਨਮੁ ਦੁਲੰਭੁ ਹੈ ਜਗ ਮਹਿ ਖਟਿਆ ਆਇ॥* [੧੨]
*-ਕਬੀਰ ਮਾਨਸ ਜਨਮੁ ਦੁਲੰਭੁ ਹੈ ਹੋਇ ਨ ਬਾਰੈ ਬਾਰ॥* [੧੩]

ਇਸ ਲਈ ਅੱਜ ਦੁਬਾਰਾ ਲੋੜ ਹੈ ਆਪਣੇ ਅਮੁੱਲੇ ਵਿਰਸੇ ਵੱਲ ਝਾਤ ਮਾਰਨ ਦੀ। ਮਨੁੱਖ ਆਪਣੇ ਅਧਿਆਤਮਕ ਪੁਰਖਿਆਂ ਦੇ ਪ੍ਰਵਚਨਾਂ ਨੂੰ ਕਮਾਵੇ ਤੇ ਉਨ੍ਹਾਂ ਦੀਆਂ ਸਿੱਖਿਆਵਾਂ ਨੂੰ ਆਪਣੇ ਜੀਵਨ ਦਾ ਅਧਾਰ ਬਣਾਏ। ਅਜਿਹੇ ਪ੍ਰਵਚਨ ਤੇ ਸਿੱਖਿਆਵਾਂ ਨਿਰਸੰਦੇਹ ਮਨੁੱਖੀ ਸੋਚ, ਮਨੁੱਖੀ ਹੋਂਦ ਅਤੇ ਮਨੁੱਖੀ ਭਵਿੱਖ ਨੂੰ ਅਰਥ ਦੇਣ ਵਾਲੇ ਹੁੰਦੇ ਹਨ। ਇਨ੍ਹਾਂ ਪ੍ਰਵਚਨਾਂ ਦੀ ਸਮਕਾਲੀ ਪ੍ਰਸੰਗਿਕਤਾ ਬੜੀ ਸਪੱਸ਼ਟ ਅਤੇ ਮੁੱਲਵਾਨ ਹੈ। ਗੁਰਬਾਣੀ ਇਸੇ ਪ੍ਰਸੰਗ ਵਿਚ ਵਿਚਾਰੀ ਜਾਣ ਵਾਲੀ ਗੌਰਵਮਈ ਪ੍ਰਾਪਤੀ ਹੈ ਜੋ ਹਰ ਕਾਲ ਵਿਚ ਮਨੁੱਖ ਦੇ ਅੰਗ-ਸੰਗ ਰਹਿਣੀ ਚਾਹੀਦੀ ਹੈ। ਗੁਰਬਾਣੀ ਮਨੁੱਖ ਲਈ ਇਕ ਅਜਿਹੀ ਦੈਵੀ ਦਾਤ ਹੈ ਜਿਸ ਦਾ ਹਰ ਬੋਲ (ਸ਼ਬਦ) ਮਨੁੱਖੀ ਜ਼ਿੰਦਗੀ ਨੂੰ ਭਵਿੱਖਮਈ ਅਰਥ ਦਿੰਦਾ ਹੈ। ਹਰੇਕ ਮਨੁੱਖ ਸੁੱਖਾਂ ਦੀ ਭਾਲ ਵਿਚ ਇੱਧਰ-ਉੱਧਰ ਭੱਜ-ਦੌੜ ਕਰ ਰਿਹਾ ਹੈ। ਉਹ ਆਪਣੇ ਦੁਨਿਆਵੀ ਯਤਨਾ ਸਦਕਾ

ਥੋੜ੍ਹ-ਚਿਰੇ ਸੁੱਖ ਤਾਂ ਪ੍ਰਾਪਤ ਕਰ ਸਕਦਾ ਹੈ, ਪਰੰਤੂ ਇਹ ਉਸ ਦੇ ਮਨ ਦਾ ਭਰਮ ਹੈ ਕਿ ਉਹ ਬਹੁਤਾ ਧਨ ਇਕੱਠਾ ਕਰ ਕੇ ਸੁੱਖ ਮਾਣੇਗਾ। ਗੁਰਬਾਣੀ ਉਪਦੇਸ਼ ਦਿੰਦੀ ਹੈ:

*ਸੁਖੁ ਨਾਹੀ ਬਹੁਤੈ ਧਨਿ ਖਾਟੇ॥ ਸੁਖੁ ਨਾਹੀ ਪੇਖੇ ਨਿਰਤਿ ਨਾਟੇ॥*
*ਸੁਖੁ ਨਾਹੀ ਬਹੁ ਦੇਸ ਕਮਾਏ॥ ਸਰਬ ਸੁਖਾ ਹਰਿ ਹਰਿ ਗੁਣ ਗਾਏ॥* [੧੪]

ਗੁਰ-ਉਪਦੇਸ਼ ਨੂੰ ਜੀਵਨ ਵਿਚ ਕਮਾਉਣ ਨਾਲ ਹੀ ਸਦੀਵੀ ਸੁੱਖ ਪ੍ਰਾਪਤ ਹੋ ਸਕਦੇ ਹਨ:

*ਸਰਬ ਸੁਖਾ ਸੁਖੁ ਸਾਚਾ ਏਹੁ॥ ਗੁਰ ਉਪਦੇਸੁ ਮਨੈ ਮਹਿ ਲੇਹੁ॥* [੧੫]

ਗੁਰਮਤਿ ਅਨੁਸਾਰ ਸੁੱਖ ਅਤੇ ਦੁੱਖ ਹਰ ਮਨੁੱਖ ਦੇ ਜੀਵਨ ਦਾ ਅੰਗ ਹਨ। ਇਹ ਜਨਮ ਤੋਂ ਮਰਨ ਤੱਕ ਚਲਦੇ ਰਹਿੰਦੇ ਹਨ।

*ਸੁਖੁ ਦੁਖੁ ਦੁਇ ਦਰਿ ਕਪੜੇ ਪਹਿਰਹਿ ਜਾਇ ਮਨੁਖ॥* [੧੬]

ਗੁਰ-ਉਪਦੇਸ਼ ਅਨੁਸਾਰ ਜੀਵਨ ਜੀਉਣ ਨਾਲ ਦੁੱਖ ਅਤੇ ਸੁੱਖ ਨੂੰ ਬਰਦਾਸ਼ਤ ਕਰਨ ਦੀ ਸਮਝ ਆ ਜਾਂਦੀ ਹੈ। ਦੁੱਖ ਸਮੇਂ ਮਨੁੱਖ ਬਹੁਤਾ ਦੁਖੀ ਨਹੀਂ ਹੁੰਦਾ ਅਤੇ ਸੁੱਖ ਸਮੇਂ ਖੁਸ਼ੀ ਵਿਚ ਬਹੁਤਾ ਮਸਰੂਰ ਨਹੀਂ ਹੁੰਦਾ।

*-ਦੁਖ ਸੁਖ ਦੋਊ ਸਮ ਕਰਿ ਜਾਨੈ ਬੁਰਾ ਭਲਾ ਸੰਸਾਰ॥* [੧੭]
*-ਸੁਖੁ ਦੁਖੁ ਦੋਨੋ ਸਮ ਕਰਿ ਜਾਨੈ ਅਉਰੁ ਮਾਨੁ ਅਪਮਾਨਾ॥*
*ਹਰਖ ਸੋਗ ਤੇ ਰਹੈ ਅਤੀਤਾ ਤਿਨਿ ਜਗਿ ਤਤੁ ਪਛਾਨਾ॥* [੧੮]

ਜਿਸ ਤਰ੍ਹਾਂ ਅੱਜ ਦੇ ਦੌਰ ਵਿਚ ਵਿਆਹ ਸ਼ਾਦੀਆਂ ਦੇ ਸਮੇਂ ਮੈਰਿਜ ਪੈਲਸਾਂ ਅਤੇ ਘਰਾਂ ਵਿਚ ਸਾਉਂਡ ਸਿਸਟਮ (ਡੀ.ਜੇ.) ਰਾਹੀਂ ਉੱਚੀਆਂ ਆਵਾਜ਼ਾਂ ਕਰ ਕੇ ਕਿੰਨਾ ਸ਼ੋਰ ਮਚਾਇਆ ਜਾਂਦਾ ਹੈ। ਇਸ ਨਾਲ ਅਸੀਂ ਆਪਣੇ ਵਾਤਾਵਰਣ ਨੂੰ ਪ੍ਰਦੂਸ਼ਿਤ ਕਰ ਰਹੇ ਹਾਂ। ਰਹਿੰਦੀ ਕਸਰ ਮੋਬਾਈਲ ਫੋਨਾਂ ਨੇ ਕੱਢ ਦਿੱਤੀ ਹੈ। ਹਰੇਕ ਥਾਂ 'ਤੇ ਮੋਬਾਈਲ ਉਪਰ ਲੱਚਰ ਗੀਤ ਚਲਾਉਂਦਾ ਕੋਈ ਨਾ ਕੋਈ ਸੁਣਾਈ ਦਿੰਦਾ ਹੈ। ਵਿਦੇਸ਼ਾਂ ਅੰਦਰ ਪਾਲਤੂ ਕੁੱਤੇ ਦਾ ਵਾਧੂ ਭੌਂਕਣਾ ਵੀ ਸ਼ੋਰ-ਪ੍ਰਦੂਸ਼ਣ ਮੰਨਿਆ ਜਾਂਦਾ ਹੈ ਜਿਸਦੀ ਸ਼ਿਕਾਇਤ ਹੋਣ 'ਤੇ ਪ੍ਰਸ਼ਾਸਨ ਵੱਲੋਂ ਕੁੱਤੇ ਦੇ ਮਾਲਕ ਨੂੰ ਜ਼ੁਰਮਾਨਾ ਤਕ ਕਰ ਦਿੱਤਾ ਜਾਂਦਾ ਹੈ। ਪਰੰਤੂ ਸਾਡੇ ਦੇਸ਼ ਅੰਦਰ ਪਾਲਤੂ ਤੇ ਅਵਾਰਾਂ ਕੁੱਤਿਆਂ ਵੱਲੋਂ ਰਾਹ ਤੁਰੇ ਜਾਂਦੇ ਰਾਹੀਆਂ ਨੂੰ ਵੱਢਣ ਦੀਆਂ ਘਟਨਾਵਾਂ ਵੀ ਅਕਸਰ ਵਾਪਰਦੀਆਂ ਰਹਿੰਦੀਆਂ ਹਨ। ਭਾਰਤ ਅੰਦਰ ਕਾਨੂੰਨ ਤਾਂ ਵਧੀਆ ਬਣੇ ਹਨ ਪਰ ਲਾਗੂ ਸਹੀ ਤਰੀਕੇ ਨਾਲ ਨਹੀਂ ਹੋ ਰਹੇ।

ਬਹੁ-ਗਿਣਤੀ ਮਨੁੱਖ ਆਪਣੇ ਫਰਜ਼ ਤੋਂ ਮੁਨਕਰ ਹੋਏ ਪਏ ਹਨ। ਜੇਕਰ ਉਹ ਆਪਣੇ ਅੰਦਰ ਝਾਤ ਮਾਰਨ ਕਿ ਉਨ੍ਹਾਂ ਦੇ ਅੰਦਰ ਜੋ ਪ੍ਰਭੂ ਵੱਸਦਾ ਹੈ ਉਸੇ ਦੀ ਜੋਤ ਦੂਜਿਆਂ ਅੰਦਰ ਵੀ ਬਿਰਾਜਮਾਨ ਹੈ। ਤਾਂ ਇਹ ਮੇਰ-ਤੇਰ ਤੋਂ ਬੱਚਿਆ ਜਾ ਸਕਦਾ ਹੈ। ਪਰ ਤਣਾਅ ਹਮੇਸ਼ਾਂ ਇਸ ਗੱਲ ਵਿਚੋਂ ਪੈਦਾ ਹੁੰਦਾ ਹੈ ਜਦੋਂ ਮਨੁੱਖ ਇਕ-ਦੂਜੇ ਦੀ ਹੋਂਦ ਨੂੰ ਰੱਦ ਕਰਦਾ ਹੈ। ਅੱਜ ਦੇ ਮਨੁੱਖ ਦਾ ਦੁਖਾਂਤ ਹੀ ਪਰਸਪਰ ਹਉਮੈ ਦੇ ਟਕਰਾਉ ਕਾਰਨ ਹੈ। ਮਨੁੱਖ ਦੀ ਹਉਮੈ ਉਸ ਨੂੰ ਦੂਜਿਆਂ ਦੇ ਔਗੁਣ ਕੱਢਣ ਵੱਲ ਪ੍ਰੇਰਦੀ ਰਹਿੰਦੀ ਹੈ ਜਦਕਿ ਉਹ ਆਪਣੇ ਔਗੁਣਾਂ ਪ੍ਰਤੀ ਸੁਚੇਤ ਨਹੀਂ ਹੁੰਦਾ। ਸਥਿਤੀ ਇਹ ਬਣੀ ਹੋਈ ਹੈ ਕਿ ਅਜਿਹਾ ਮਨੁੱਖ ਆਪਣੇ-ਆਪ ਨੂੰ ਹੀ ਠੀਕ ਮੰਨਦਾ ਹੈ। ਪ੍ਰਤੀਕਰਮ ਵਜੋਂ ਸੰਵਾਦ ਦੀ ਥਾਂ ਵਾਦ-ਵਿਵਾਦਾਂ ਦਾ ਘੇਰਾ ਵੱਧ ਜਾਂਦਾ ਹੈ। ਅਜਿਹੇ ਮਾਹੌਲ ਵਿਚੋਂ ਜਿਹੜਾ ਤਣਾਅ ਪੈਦਾ ਹੁੰਦਾ ਹੈ, ਉਹ ਮਨੁੱਖੀ ਸਮੱਸਿਆਵਾਂ ਨੂੰ ਗੁੰਝਲਦਾਰ ਬਣਾ ਦਿੰਦਾ ਹੈ। ਇਸ ਨੂੰ ਸੁਲਝਾਉਣ ਲਈ ਗੁਰਬਾਣੀ ਤੋਂ ਸੇਧ ਲੈਣੀ ਚਾਹੀਦੀ ਹੈ:

*ਫਰੀਦਾ ਜਿਨ੍ਹੀ ਕੰਮੀ ਨਾਹਿ ਗੁਣ ਤੇ ਕੰਮੜੇ ਵਿਸਾਰਿ॥*
*ਮਤੁ ਸਰਮਿੰਦਾ ਥੀਵਹੀ ਸਾਂਈ ਦੈ ਦਰਬਾਰਿ॥* [੧੯]

ਗੁਰਬਾਣੀ ਵਿਚ ਅਜਿਹੇ ਮਾਨਵੀ ਮੁੱਲਾਂ ਨੂੰ ਦੁਹਰਾਇਆ ਗਿਆ ਹੈ ਜੋ ਮਨੁੱਖ ਨੂੰ ਇਕ ਆਦਸ਼ਕ ਨਾਇਕ ਬਣਾਉਣ ਦੀ ਸਮਰੱਥਾ ਰੱਖਦੇ ਹਨ।

*-ਬੰਦੇ ਖੋਜੁ ਦਿਲ ਹਰ ਰੋਜ ਨਾ ਫਿਰੁ ਪਰੇਸਾਨੀ ਮਾਹਿ॥* [20]

*-ਬੰਦਉ ਹੋਇ ਬੰਦਗੀ ਗਹੈ॥*

*ਬੰਦਕ ਹੋਇ ਬੰਧ ਸੁਧਿ ਲਹੈ॥* [21]

ਗੁਰਬਾਣੀ ਦਾ ਉਪਦੇਸ਼ ਹੀ ਇਹ ਹੈ ਕਿ ਮਨੁੱਖ ਪਹਿਲਾਂ ਆਪਣੇ ਆਲੇ-ਦੁਆਲੇ ਨੂੰ ਪਵਿੱਤਰ ਬਣਾਵੇ। ਆਲਾ-ਦੁਆਲਾ ਉਦੋਂ ਪਵਿੱਤਰ ਬਣਦਾ ਹੈ ਜਦੋਂ ਇਸ ਧਰਤੀ ਦੇ ਮਨੁੱਖ ਚਰਿੱਤਰ ਪੱਖੋਂ ਆਦਰਸ਼ ਅਸੂਲਾਂ ਨੂੰ ਅਪਣਾਉਂਦੇ ਅਤੇ ਦੂਜੇ ਦੀ ਹੋਂਦ ਨੂੰ ਸਵੀਕਾਰਦੇ ਹੋਏ ਸਹਿਣਸ਼ੀਲਤਾ, ਸਧਾਰਨਤਾ, ਸਹਿਜ ਜੀਵਨ-ਜਾਚ, ਵਿਵਹਾਰ ਦੀ ਪਵਿੱਤਰਤਾ ਅਤੇ ਸਾਦਗੀ ਵਿਚ ਰਹਿ ਕੇ ਜੀਵਨ ਬਸਰ ਕਰਨ। ਇੰਨ੍ਹਾਂ ਨੈਤਿਕ ਨਿਯਮਾਂ ਦੀ ਸੋਝੀ ਗੁਰਬਾਣੀ ਬਖ਼ਸ਼ਦੀ ਹੈ।

*ਫਰੀਦਾ ਬੁਰੇ ਦਾ ਭਲਾ ਕਰਿ ਗੁਸਾ ਮਨਿ ਨ ਹਢਾਇ॥*

*ਦੇਹੀ ਰੋਗੁ ਨ ਲਗਈ ਪਲੈ ਸਭੁ ਕਿਛੁ ਪਾਇ॥* [22]

ਅਖੀਰ ਨਿਰਸੰਦੇਹ ਗੁਰਬਾਣੀ ਦੇ ਸਰੋਕਾਰ ਅਜੋਕੇ ਮਨੁੱਖ ਦੀ ਤ੍ਰਾਸਦ ਸਥਿਤੀ ਸਮੇਂ ਮੁਕਤੀ ਦਾ ਅਧਾਰ ਬਣ ਜਾਂਦੇ ਹਨ। ਇਹ ਉਹ ਪ੍ਰਵਚਨ ਹਨ ਜੋ ਮਨੁੱਖ ਨੂੰ ਲੌਕਿਕ ਅਤੇ ਪਰਾਲੌਕਿਕ ਸੰਸਾਰ ਵਿਚ ਪ੍ਰਵਾਨ ਕਰਵਾਉਣ ਵਾਲੇ ਹਨ। ਆਪਣੀ ਪ੍ਰਕ੍ਰਿਤੀ ਵਿਚ ਸਰਲ ਅਤੇ ਪਵਿੱਤਰ ਵਚਨ ਉਸ ਮਨੁੱਖ ਲਈ ਦਿਸ਼ਾ-ਨਿਰਦੇਸ਼ ਹਨ ਜਿਹੜਾ ਮਾਇਆ (ਮਾਇਆ ਤੋਂ ਭਾਵ ਇਕੱਲਾ ਧਨ ਨਹੀਂ ਬਲਕਿ ਸੰਸਾਰਿਕ ਰਸਾਂ-ਕਸਾਂ) ਵਿਚ ਖਚਿਤ ਹੋ ਕੇ ਅਸਲ ਮਾਰਗ ਤੋਂ ਭਟਕ ਗਿਆ ਹੈ। ਗੁਰਬਾਣੀ ਦੇ ਮਿਠੇ ਬੋਲ ਤਪਦੇ ਦਿਲਾਂ ਲਈ ਠੰਡਕ, ਭਟਕਿਆਂ ਲਈ ਮਾਰਗ ਅਤੇ ਬੇਰੰਗ ਜੀਵਨ ਲਈ ਰੌਣਕ ਹਨ। ਇੰਨ੍ਹਾਂ ਅੰਦਰ ਜੀਵਨ-ਜੋਤ ਹੈ, ਖੇੜਾ ਹੈ ਅਤੇ ਆਪਣੇ ਅੰਦਰਲੇ ਨਾਲ ਜੁੜਨ ਦੀ ਪ੍ਰੇਰਣਾ ਹੈ। ਅਜਿਹੀ ਨਿਆਸਰਿਆਂ ਨੂੰ ਆਸਰਾ ਦੇਣ ਵਾਲੀ, ਨਿਮਾਣਿਆਂ ਨੂੰ ਮਾਣ ਦੇਣ ਵਾਲੀ ਗੁਰਬਾਣੀ ਦੀ ਸਮਕਾਲੀ ਪ੍ਰਸੰਗਿਕਤਾ ਅਵੱਸ ਹੀ ਬੜੀ ਮੁੱਲਵਾਨ ਹੈ।

*ਵਾਹੁ ਵਾਹੁ ਬਾਣੀ ਸਚੁ ਹੈ ਸਚਿ ਮਿਲਾਵਾ ਹੋਇ॥*

*ਨਾਨਕ ਵਾਹੁ ਵਾਹੁ ਕਰਤਿਆ ਪ੍ਰਭੁ ਪਾਇਆ ਕਰਮਿ ਪਰਾਪਤਿ ਹੋਇ॥* [23]

ਬਾਣੀ ਹੀ ਸਚੀ ਹੈ ਜਿਸ ਦੁਆਰਾ ਇਨਸਾਨ ਸੱਚੇ ਮਾਲਕ ਨੂੰ ਮਿਲ ਪੈਂਦਾ ਹੈ। ਸ੍ਰੀ ਗੁਰੂ ਅਮਰਦਾਸ ਜੀ ਕਹਿੰਦੇ ਹਨ ਕਿ ਰੱਬ ਦਾ ਨਾਮ ਉਚਾਰਨ ਕਰਨ ਨਾਲ ਮਨੁੱਖ ਪਰਮਾਤਮਾ ਦੀ ਮਿਹਰ ਦਾ ਪਾਤਰ ਬਣਦਾ ਹੈ ਅਤੇ ਉਸ ਦੀ ਕਿਰਤ ਵਿਰਤ ਵੀ ਸਫਲੀ ਹੋ ਜਾਂਦੀ ਹੈ।

## ਹਵਾਲੇ ਅਤੇ ਟਿਪਣੀਆਂ

੧ ਸੰਪਾਦਿਕ, ਡਾ. ਮੇਵਾ ਸਿੰਘ ਸਿੱਧੂ, ਖੋਜ ਪਤ੍ਰਿਕਾ, ਪੰਜਾਬੀ ਯੂਨੀਵਰਸਿਟੀ, ਪਟਿਆਲਾ, ਸਤੰਬਰ ੧੯੯੭, ਪੰਨਾ ੧.

੨ ਸੰਪਾਦਿਕ, ਡਾ. ਰਾਏਜਸਬੀਰ ਸਿੰਘ, ਗੁਰੂ ਨਾਨਕ ਬਾਣੀ ਦਾ ਵਿਸ਼ਵ ਵਿਆਪੀ ਨਜ਼ਰੀਆਂ, ਗੁਰੂ ਨਾਨਕ ਦੇਵ ਯੂਨੀਵਰਸਿਟੀ ਅੰਮ੍ਰਿਤਸਰ, ਪੰਨਾ ੪੮.

੩ ਉਹੀ, ਪੰਨਾ ੪੮.

੪ ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੫੨੨.

੫ ਡਾ. ਜਸਵੀਰ ਸਿੰਘ ਕੇਸਰ, ਸਿੱਖ-ਵਿਅਕਤੀ ਤੇ ਸਿੱਖ-ਸਮਾਜ ਗੁਰੂ ਨਾਨਕ ਬਾਣੀ ਦੇ ਸੰਦਰਭ

ਵਿਚ, ਪੰਨੇ ੩੬-੩੭.
੬ ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੭੯੦.
੭ ਉਹੀ, ਪੰਨਾ ੪੯੭.
੮ ਪ੍ਰੋ. ਸ਼ੇਰ ਸਿੰਘ, ਗੁਰਮਤਿ ਦਰਸ਼ਨ, ਸ਼੍ਰੋ.ਗੁ.ਪ੍ਰੰ.ਕਮੇਟੀ, ਸ੍ਰੀ ਅੰਮ੍ਰਿਤਸਰ, ਪੰਨਾ ੪੦੩.
੯ ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੨੨੪.
੧੦ ਉਹੀ, ਪੰਨਾ ੪੧੧.
੧੧ ਚੋਣਵੇਂ ਸ਼ਬਦਾਂ ਦੀ ਵਿਆਖਿਆ ਭਾਗ-ਛੇਵਾਂ, ਸਿਖ ਮਿਸ਼ਨਰੀ ਕਾਲਜ (ਰਜਿ:) ਲੁਧਿਆਣਾ, ਪੰਨਾ ੩੬.
੧੨ ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ਪ੬ਪ.
੧੩ ਉਹੀ, ਪੰਨਾ ੧੩੬੬.
੧੪ ਉਹੀ, ਪੰਨਾ ੧੧੪੭.
੧੫ ਉਹੀ, ਪੰਨਾ ੧੭੮.
੧੬ ਉਹੀ, ਪੰਨਾ ੧੪੯.
੧੭ ਉਹੀ, ਪੰਨਾ ੧੨੫੬.
੧੮ ਉਹੀ, ਪੰਨਾ ੨੧੯.
੧੯ ਉਹੀ, ਪੰਨਾ ੧੩੮੧.
੨੦ ਉਹੀ, ਪੰਨਾ ੭੨੭.
੨੧ ਉਹੀ, ਪੰਨਾ ੩੪੧.
੨੨ ਉਹੀ, ਪੰਨਾ ੧੩੮੧.
੨੩ ਉਹੀ, ਪੰਨਾ ੫੧੪.

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌਂ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌਂ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌਂ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

# ਭਾਈ ਗੁਰਦਾਸ ਜੀ

-ਡਾ. ਰਛਪਾਲ ਸਿੰਘ*

ਗੁਰਬਾਣੀ ਦੇ ਪਹਿਲੇ ਵਿਆਖਿਆਕਾਰ ਅਤੇ ਸੰਸਕ੍ਰਿਤ, ਫ਼ਾਰਸੀ, ਹਿੰਦੀ ਅਤੇ ਪੰਜਾਬੀ ਸਮੇਤ ਸੱਤ ਭਾਸ਼ਾਵਾਂ ਦੇ ਜਾਣਕਾਰ, ਮਹਾਨ ਸਿੱਖ ਦਾਰਸ਼ਨਿਕ ਭਾਈ ਗੁਰਦਾਸ ਜੀ ਦੀ ਜੀਵਨ-ਕਥਾ ਬਹੁਤ ਮਹਾਨ ਹੈ। ਭਾਈ ਗੁਰਦਾਸ ਜੀ ਅਜਿਹੇ ਵਡਭਾਗੇ ਵਿਅਕਤੀ ਸਨ ਜਿਨ੍ਹਾਂ ਨੇ ਤੀਸਰੇ ਸਤਿਗੁਰੂ ਸ੍ਰੀ ਗੁਰੂ ਅਮਰਦਾਸ ਜੀ ਤੋਂ ਲੈ ਕੇ ਛੇਵੇਂ ਸਤਿਗੁਰੂ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਪਾਵਨ ਸੰਗਤ ਦਾ ਅਨੰਦ ਮਾਣਿਆ। ਆਪ ਜੀ ਸ੍ਰੀ ਗੁਰੂ ਅਮਰਦਾਸ ਜੀ ਦੇ ਭਤੀਜੇ ਸਨ। ਆਪ ਜੀ ਦੀ ਜਨਮ ਤਾਰੀਖ਼ ਸਬੰਧੀ ਵਿਦਵਾਨਾਂ ਵਿੱਚ ਮਤਭੇਦ ਹੈ ਪਰ ਬਹੁਤਾਤ ਵਿਦਵਾਨ ਇਸ ਗੱਲ ਨਾਲ ਸਹਿਮਤ ਹਨ ਕਿ ਆਪ ਜੀ ਦਾ ਜਨਮ ੧੫੪੩ ਈ. ਤੋਂ ੧੫੫੩ ਈ. ਦੇ ਦਰਮਿਆਨ ਹੋਇਆ ਸੀ। ਆਪ ਦੇ ਪਿਤਾ ਜੀ ਦਾ ਨਾਮ ਸ੍ਰੀ ਦਾਤਾਰ ਚੰਦ ਜੀ ਸੀ।

ਭਾਈ ਗੁਰਦਾਸ ਜੀ ਦਾ ਅਰੰਭਕ ਜੀਵਨ ਸ੍ਰੀ ਗੋਇੰਦਵਾਲ ਸਾਹਿਬ ਤੋਂ ਅਰੰਭ ਹੁੰਦਾ ਹੈ। ਸ੍ਰੀ ਗੁਰੂ ਅੰਗਦ ਦੇਵ ਜੀ ਦੀ ਆਗਿਆ ਨਾਲ ਸ੍ਰੀ ਗੁਰੂ ਅਮਰਦਾਸ ਜੀ ਨੇ ੧੫੪੬ ਈ. ਵਿਚ ਗੋਇੰਦਵਾਲ ਸਾਹਿਬ ਵਸਾਇਆ ਸੀ ਅਤੇ ਸ੍ਰੀ ਗੁਰੂ ਅਮਰਦਾਸ ਜੀ ਆਪ ਅਤੇ ਆਪਣੇ ਭਰਾਵਾਂ ਤੇ ਭਤੀਜਿਆਂ ਨਾਲ ਇੱਥੇ ਆ ਕੇ ਵੱਸ ਗਏ ਸਨ। ਸ੍ਰੀ ਗੁਰੂ ਅਮਰਦਾਸ ਜੀ ਦੀ ਮਹਾਂ-ਪਵਿੱਤਰ ਸੰਗਤ ਦੀ ਰੰਗਤ ਭਾਈ ਗੁਰਦਾਸ ਜੀ ਉੱਪਰ ਐਸੀ ਚੜ੍ਹੀ ਕਿ ਆਪ ਜੀ ਨੇ ਆਪਣਾ ਤਨ-ਮਨ-ਧਨ ਅਰਥਾਤ ਸਮੁੱਚਾ ਜੀਵਨ ਹੀ ਗੁਰੂ-ਘਰ ਦੀ ਸੇਵਾ ਨੂੰ ਸਮਰਪਿਤ ਕਰ ਦਿੱਤਾ। ਆਪ ਜੀ ਤੀਖਣ ਬੁੱਧੀ, ਪਰਉਪਕਾਰੀ, ਸਾਧੂ ਸੁਭਾਅ ਅਤੇ ਗੁਰੂ-ਘਰ ਪ੍ਰਤੀ ਅਪਾਰ ਸ਼ਰਧਾ ਤੇ ਪ੍ਰੇਮ ਰੱਖਦੇ ਸਨ। ਸ੍ਰੀ ਗੁਰੂ ਅਮਰਦਾਸ ਜੀ ਨੇ ਆਪ ਜੀ ਦੀ ਤੀਖਣ ਬੁੱਧੀ, ਦੀਰਘ ਗਿਆਨ ਤੇ ਸੂਝ-ਬੂਝ ਵੇਖ ਕੇ ਆਪ ਜੀ ਨੂੰ ਚੰਬਾ ਅਤੇ ਜੰਮੂ ਰਿਆਸਤ ਵਿੱਚ ਸਿੱਖ ਧਰਮ ਦਾ ਪ੍ਰਚਾਰ ਕਰਨ ਲਈ ਭੇਜਿਆ। ਜਦ ਤੀਸਰੇ ਸਤਿਗੁਰੂ ਜੀ ਜੋਤੀ ਜੋਤ ਸਮਾ ਗਏ ਤਾਂ ਭਾਈ ਗੁਰਦਾਸ ਜੀ ਉੱਥੋਂ ਵਾਪਸ ਆ ਕੇ ਸ੍ਰੀ ਗੁਰੂ ਰਾਮਦਾਸ ਜੀ ਦੀ ਸੇਵਾ ਵਿਚ ਜੁੱਟ ਗਏ ਤਾਂ ਸ੍ਰੀ ਗੁਰੂ ਰਾਮਦਾਸ ਜੀ ਦੀ ਆਗਿਆ ਨਾਲ ਫਿਰ ਆਪ ਜੀ ਧਰਮ-ਪ੍ਰਚਾਰ ਲਈ ਆਗਰਾ, ਲਖਨਊ, ਬੁਰਹਾਨਪੁਰ ਅਤੇ ਰਾਜਸਥਾਨ ਦੇ ਇਲਾਕਿਆਂ ਵਿਚ ਵੀ ਗਏ। ਭਾਈ ਗੁਰਦਾਸ ਜੀ ਅਜੇ ਆਗਰਾ ਹੀ ਸਨ, ਜਦੋਂ ਸ੍ਰੀ ਗੁਰੂ ਰਾਮਦਾਸ ਜੀ ਜੋਤੀ ਜੋਤ ਸਮਾ ਗਏ ਅਤੇ ਆਪ ਜੀ ਸ੍ਰੀ ਗੁਰੂ ਅਰਜਨ ਦੇਵ ਜੀ ਦੀ ਸੇਵਾ ਵਿਚ ਸ੍ਰੀ ਅੰਮ੍ਰਿਤਸਰ ਵਿਖੇ ਆਣ ਹਾਜ਼ਰ ਹੋਏ। ਸ੍ਰੀ ਗੁਰੂ ਅਰਜਨ ਦੇਵ ਜੀ ਦਾ ਵੱਡਾ ਭਰਾ ਪ੍ਰਿਥੀ ਚੰਦ ਗੁਰੂ-ਘਰ ਦਾ ਵੱਡਾ ਦੋਖੀ ਬਣਿਆ ਹੋਇਆ ਸੀ। ਉਹ ਗੁਰੂ-ਘਰ ਦੀਆਂ ਰਸਦਾਂ ਅਤੇ ਸੰਗਤਾਂ ਵੱਲੋਂ ਲੰਗਰ ਲਈ ਲਿਆਂਦੇ ਪਦਾਰਥ ਸੇਵਾ ਆਦਿ ਸਭ ਚੜ੍ਹਾਵਾ ਆਪ ਲੈ ਲੈਂਦਾ ਸੀ, ਪਰ ਲੰਗਰ ਛਕਣ ਲਈ ਸੰਗਤਾਂ ਨੂੰ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਪਾਸ ਹੀ ਭੇਜ ਦਿੰਦਾ ਸੀ। ਭਾਈ ਗੁਰਦਾਸ ਜੀ ਨੇ ਪ੍ਰਮੁੱਖ ਸਿੱਖਾਂ- ਬਾਬਾ ਬੁੱਢਾ ਜੀ, ਭਾਈ ਪੈੜਾ ਜੀ ਅਤੇ ਭਾਈ ਸਾਲ੍ਹੋ ਜੀ ਆਦਿ ਨਾਲ ਸਲਾਹ ਕਰ ਕੇ, ਸ਼ਹਿਰ ਦੇ ਬਾਹਰੀ ਮੁੱਖ ਰਸਤਿਆਂ ਉੱਤੇ ਮੁਖੀ ਸਿੱਖਾਂ ਨੂੰ ਤਾਇਨਾਤ ਕਰ ਦਿੱਤਾ ਤਾਂ ਜੋ ਉਹ ਬਾਹਰੋਂ ਆਉਣ ਵਾਲੀਆਂ ਸੰਗਤਾਂ ਨੂੰ ਅਸਲੀਅਤ ਤੋਂ ਜਾਣੂ ਕਰਵਾ ਸਕਨ। ਇਸ ਤਰ੍ਹਾਂ ਜਲਦੀ ਹੀ ਸਿੱਖ ਸੰਗਤਾਂ ਪ੍ਰਿਥੀ ਚੰਦ ਦੀਆਂ ਖੋਟੀਆਂ ਚਾਲਾਂ ਤੋਂ ਜਾਣੂ ਹੋ ਗਈਆਂ।

*ਪਿੰਡ ਕੈਲੇ ਕਲਾਂ, ਡਾਕ: ਘੁੰਮਣ ਕਲਾਂ (ਨੌਸ਼ਹਿਰਾ ਮੱਝਾ ਸਿੰਘ) ਜ਼ਿਲ੍ਹਾ ਗੁਰਦਾਸਪੁਰ ੧੪੩੫੧੯

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸਿੱਖਾਂ ਵਿਚ ਦਸਵੰਧ ਕੱਢਣ ਦੀ ਪਿਰਤ ਪਾਈ। ਦਸਵੰਧ ਦਾ ਅਰਥ ਹੈ- ਆਮਦਨ ਦਾ ਦਸਵਾਂ ਹਿੱਸਾ। ਇਸ ਪ੍ਰਕਾਰ ਗੁਰਮਤਿ ਪ੍ਰਚਾਰ, ਗੁਰੂ ਕੇ ਲੰਗਰ ਅਤੇ ਸੰਗਤਾਂ ਦੀ ਸੇਵਾ ਲਈ ਗੁਰੂ-ਦਰਬਾਰ ਵਿਚ ਬੇਅੰਤ ਮਾਇਆ ਦੇ ਭੰਡਾਰੇ ਜਮ੍ਹਾਂ ਹੋਣ ਲੱਗੇ। ਸ੍ਰੀ ਗੁਰੂ ਅਰਜਨ ਦੇਵ ਜੀ ਦੀ ਰਹਿਨੁਮਾਈ ਅਤੇ ਅਗਵਾਈ ਹੇਠ ਭਾਈ ਗੁਰਦਾਸ ਜੀ ਨੇ ਸ੍ਰੀ ਆਦਿ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਸਮੇਂ ਲਿਖਾਈ ਦੀ ਸੇਵਾ ਕੀਤੀ। ਜਿਸ ਵਿਚ ਪਹਿਲੇ ਪੰਜ ਗੁਰੂ ਸਾਹਿਬਾਨ, ਪੰਦਰ੍ਹਾਂ ਭਗਤ ਸਾਹਿਬਾਨ, ਗਿਆਰ੍ਹਾਂ ਭੱਟ ਸਾਹਿਬਾਨ ਅਤੇ ਹੋਰ ਗੁਰਸਿੱਖਾਂ ਦੀ ਬਾਣੀ ਸ਼ਾਮਲ ਕੀਤੀ ਗਈ।

ਸ੍ਰੀ ਆਦਿ ਗ੍ਰੰਥ ਸਾਹਿਬ ਦੀ ਬੀੜ ਤਿਆਰ ਹੋਣ ਉਪਰੰਤ ਜਦੋਂ ਅਕਬਰ ਬਾਦਸ਼ਾਹ ਬਟਾਲੇ ਆਇਆ ਸੀ ਤਾਂ ਵਿਰੋਧੀਆਂ ਨੇ ਸ਼ਿਕਾਇਤ ਕੀਤੀ ਕਿ ਇਸ ਮਹਾਨ ਗ੍ਰੰਥ ਵਿਚ ਇਸਲਾਮ ਦੀ ਨਿੰਦਾ ਲਿਖੀ ਗਈ ਹੈ। ਅਕਬਰ ਦੇ ਹੁਕਮ ਨਾਲ ਜਦੋਂ ਬਟਾਲਾ ਵਿਖੇ ਲੋਕਾਂ ਦੇ ਭਰੇ ਪੰਡਾਲ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਤੋਂ ਜਦੋਂ ਮੁਖਵਾਕ ਲਿਆ ਗਿਆ ਤਾਂ ਇਹ ਸ਼ਬਦ ਆਇਆ:-

*ਖਾਕ ਨੂਰ ਕਰਦੰ ਆਲਮ ਦੁਨੀਆਇ॥*
*ਅਸਮਾਨ ਜਿਮੀ ਦਰਖਤ ਆਬ ਪੈਦਾਇਸਿ ਖੁਦਾਇ॥੧॥*
*ਬੰਦੇ ਚਸਮ ਦੀਦੰ ਫਨਾਇ॥*
*ਦੁਨੀਆ ਮੁਰਦਾਰ ਖੁਰਦਨੀ ਗਾਫਲ ਹਵਾਇ॥ਰਹਾਉ॥*
*ਗੈਬਾਨ ਹੈਵਾਨ ਹਰਾਮ ਕੁਸਤਨੀ ਮੁਰਦਾਰ ਬਖੋਰਾਇ॥*
*ਦਿਲ ਕਬਜ ਕਬਜਾ ਕਾਦਰੋ ਦੋਜਕ ਸਜਾਇ॥੨॥*
*ਵਲੀ ਨਿਆਮਤਿ ਬਿਰਾਦਰਾ ਦਰਬਾਰ ਮਿਲਕ ਖਾਨਾਇ॥*
*ਜਬ ਅਜਰਾਈਲੁ ਬਸਤਨੀ ਤਬ ਚਿ ਕਾਰੇ ਬਿਦਾਇ॥੩॥*
*ਹਵਾਲ ਮਾਲੂਮੁ ਕਰਦੰ ਪਾਕ ਅਲਾਹ॥*
*ਬੁਗੋ ਨਾਨਕ ਅਰਦਾਸਿ ਪੇਸਿ ਦਰਵੇਸ ਬੰਦਾਹ॥ (ਪੰਨਾ ੭੨੩)*

ਜਦੋਂ ਚੁਗ਼ਲਖ਼ੋਰਾਂ ਦੀ ਫਿਰ ਵੀ ਤਸੱਲੀ ਨਾ ਹੋਈ ਤਾਂ ਸ੍ਰੀ ਆਦਿ ਗ੍ਰੰਥ ਸਾਹਿਬ ਵਿੱਚੋਂ ਭਾਈ ਗੁਰਦਾਸ ਜੀ ਨੇ ਕੁਝ ਹੋਰ ਵੀ ਸ਼ਬਦ ਪੜ੍ਹੇ ਅਤੇ ਉਨ੍ਹਾਂ ਦੇ ਅਰਥ ਤੇ ਵਿਆਖਿਆ ਕਰ ਕੇ ਦੱਸੀ ਤਾਂ ਅਕਬਰ ਬਾਦਸ਼ਾਹ ਦੀ ਤਸੱਲੀ ਹੋ ਗਈ। ਉਸ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਅੱਗੇ ੫੧ ਮੋਹਰਾਂ ਰੱਖ ਕੇ ਮੱਥਾ ਟੇਕਿਆ। ਸ੍ਰੀ ਗੁਰੂ ਅਰਜਨ ਦੇਵ ਜੀ ਅਤੇ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ਸਮੇਂ ਵਿਚ ਗੁਰ-ਸੰਗਤਾਂ ਦੀ ਸੇਵਾ, ਸਿੱਖੀ ਦੇ ਪ੍ਰਚਾਰ ਦੀ ਸੇਵਾ ਅਤੇ ਮੁੱਖ ਸਲਾਹਕਾਰ ਤੇ ਪ੍ਰਬੰਧਕ ਵਜੋਂ ਭਾਈ ਗੁਰਦਾਸ ਜੀ ਅਣਥੱਕ ਸੇਵਾ ਕਰਦੇ ਰਹੇ। ਸ੍ਰੀ ਗੁਰੂ ਅਰਜਨ ਦੇਵ ਜੀ ਦੀ ਅਸਹਿ ਸ਼ਹੀਦੀ ਬਾਰੇ ਭਾਈ ਗੁਰਦਾਸ ਜੀ ਨੇ ਗੁਰੂ ਸਾਹਿਬ ਦੀ ਅਡੋਲ, ਸ਼ਾਂਤ, ਬ੍ਰਹਮ-ਗਿਆਨ, ਸਿਦਕ-ਭਰੋਸੇ ਅਤੇ ਪ੍ਰਭੂ ਹੁਕਮ ਮੰਨਣ ਵਾਲੀ ਮਹਾਨ ਸ਼ਖ਼ਸੀਅਤ ਦਾ ਵਰਣਨ ਇਸ ਪ੍ਰਕਾਰ ਕੀਤਾ ਹੈ:

*ਰਹਿਦੇ ਗੁਰੁ ਦਰੀਆਉ ਵਿਚਿ ਮੀਨ ਕੁਲੀਨ ਹੇਤੁ ਨਿਰਬਾਣੀ।*
*ਦਰਸਨੁ ਦੇਖਿ ਪਤੰਗ ਜਿਉ ਜੋਤੀ ਅੰਦਰਿ ਜੋਤਿ ਸਮਾਣੀ।*
*ਸਬਦੁ ਸੁਰਤਿ ਲਿਵ ਮਿਰਗ ਜਿਉ ਭੀੜ ਪਈ ਚਿਤਿ ਅਵਰੁ ਨ ਆਣੀ।*
*ਚਰਣ ਕਵਲ ਮਿਲਿ ਭਵਰ ਜਿਉ ਸੁਖ ਸੰਪਟ ਵਿਚਿ ਰੈਣਿ ਵਿਹਾਣੀ।*
*ਗੁਰੁ ਉਪਦੇਸੁ ਨ ਵਿਸਰੈ ਬਾਬੀਹੇ ਜਿਉ ਆਖ ਵਖਾਣੀ।*
*ਗੁਰਮੁਖਿ ਸੁਖ ਫਲੁ ਪਿਰਮ ਰਸੁ ਸਹਜ ਸਮਾਧਿ ਸਾਧਸੰਗਿ ਜਾਣੀ।*
*ਗੁਰ ਅਰਜਨ ਵਿਟਹੁ ਕੁਰਬਾਣੀ। (ਵਾਰ ੨੪:੨੩)*

ਛੇਵੇਂ ਪਾਤਸ਼ਾਹ, ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਸਮੇਂ ਗੁਰੂ-ਘਰ ਦਾ ਵਧੇਰੇ ਕੰਮ-ਕਾਰ ਭਾਈ ਗੁਰਦਾਸ ਜੀ ਅਤੇ ਬਾਬਾ ਬੁੱਢਾ ਜੀ ਹੀ ਨਿਭਾਉਂਦੇ ਸਨ। ਜਦੋਂ ਗੁਰੂ ਸਾਹਿਬ ਗਵਾਲੀਅਰ ਦੇ ਕਿਲ੍ਹੇ ਵਿਚ ਸਨ ਉਦੋਂ ਪਿੱਛੇ ਸੰਗਤਾਂ ਦੀ ਸੇਵਾ-ਸੰਭਾਲ ਅਤੇ ਲੰਗਰ ਆਦਿ ਦਾ ਪ੍ਰਬੰਧ ਅਤੇ ਬਾਕੀ ਕੰਮ-ਕਾਰ ਵੀ ਭਾਈ ਗੁਰਦਾਸ ਜੀ ਦੁਆਰਾ ਹੁੰਦਾ ਸੀ। ਜਦੋਂ ਛੇਵੇਂ ਪਾਤਸ਼ਾਹ ਜੀ ਨੇ ਸ੍ਰੀ ਹਰਿਗੋਬਿੰਦਪੁਰ (ਜ਼ਿਲ੍ਹਾ ਗੁਰਦਾਸਪੁਰ) ਵਸਾਇਆ ਤਾਂ ਇੱਥੇ ਆ ਕੇ ਭਾਈ ਗੁਰਦਾਸ ਜੀ ਨੇ ਸੰਗਤਾਂ ਦੀ ਅਣਥੱਕ ਸੇਵਾ ਕੀਤੀ। ਬਟਾਲੇ ਦੇ ਪੰਡਤ ਨਿਤਾਨੰਦ ਦੀ ਤਸੱਲੀ ਕਰਵਾ ਕੇ, ਉਸ ਨੂੰ ਕਰਮ-ਕਾਂਡੀ ਜੀਵਨ ਤਿਆਗ ਕੇ ਗੁਰਮਤਿ ਅਨੁਸਾਰੀ ਜੀਵਨ ਜਿਊਣ ਦੀ ਪ੍ਰੇਰਨਾ ਦਿੱਤੀ। ਗੁਰੂ ਹੁਕਮਾਂ ਅਨੁਸਾਰ ਕਾਂਸੀ (ਬਨਾਰਸ) ਵਿਚ ਪ੍ਰਚਾਰ ਕਰਨ ਤੋਂ ਬਾਅਦ, ਭਾਈ ਗੁਰਦਾਸ ਜੀ ਗੋਇੰਦਵਾਲ ਸਾਹਿਬ ਆ ਗਏ ਅਤੇ ਭਾਦੋਂ ਸੁਦੀ ੮ ਸੰਮਤ ੧੬੯੪ ਮੁਤਾਬਿਕ ਸੰਨ ੧੬੩੭ ਈ. ਵਿਚ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੀ ਹਜ਼ੂਰੀ ਵਿਚ ਅੰਮ੍ਰਿਤ ਵੇਲੇ ਦੇ ਨਿੱਤਨੇਮ ਤੋਂ ਪਿੱਛੋਂ ਭਾਈ ਸਾਹਿਬ ਨੇ ਸਰੀਰ ਰੂਪੀ ਚੋਲਾ ਤਿਆਗ ਦਿੱਤਾ।

ਭਾਈ ਗੁਰਦਾਸ ਜੀ ਦੀ ਰਚਨਾ-

ਭਾਈ ਗੁਰਦਾਸ ਜੀ ਦੀ ਰਚਨਾ ਨੂੰ ਦੋ ਭਾਗਾਂ ਵਿਚ ਵੰਡਿਆ ਜਾਂਦਾ ਹੈ:-

(ੳ) ਵਾਰਾਂ (ਅ) ਕਬਿੱਤ

ਵਾਰਾਂ- ਭਾਈ ਗੁਰਦਾਸ ਜੀ ਨੇ ਕੁੱਲ ੪੦ ਵਾਰਾਂ ਦੀ ਰਚਨਾ ਕੀਤੀ ਹੈ। ਭਾਈ ਸਾਹਿਬ ਦੀ ਰਚਨਾਵਾਂ ਗੁਰਮਤਿ ਸਿਧਾਂਤਾਂ ਤੇ ਗੁਰਬਾਣੀ ਦੇ ਗੁੱਝੇ ਭੇਦਾਂ ਦੀ ਵਿਆਖਿਆ ਕਰਦੀਆਂ ਹਨ। ਇਨ੍ਹਾਂ ਵਿਚ ਕਿਰਤ, ਨਿਮਰਤਾ, ਪਰਉਪਕਾਰ, ਸਾਧ-ਸੰਗਤ, ਸੇਵਾ, ਸਿਮਰਨ, ਗੁਰੂ ਦੀ ਲੋੜ, ਗੁਰਸਿੱਖਾਂ ਦਾ ਨਿੱਤਨੇਮ ਆਦਿ ਗੁਰਮਤਿ ਵਿਸ਼ਿਆਂ ਬਾਰੇ ਭਰਪੂਰ ਜਾਣਕਾਰੀ ਮਿਲਦੀ ਹੈ। ਆਪ ਜੀ ਦੀਆਂ ਵਾਰਾਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਕੁੰਜੀ ਹੋਣ ਦਾ ਮਾਣ ਪ੍ਰਾਪਤ ਹੈ।

ਕਬਿੱਤ- ਭਾਈ ਗੁਰਦਾਸ ਜੀ ਦੇ ਕਬਿੱਤਾਂ ਦੀ ਭਾਸ਼ਾ ਬ੍ਰਿਜ ਹੈ। ਇਨ੍ਹਾਂ ਕਬਿੱਤਾਂ ਦੀ ਕੁੱਲ ਗਿਣਤੀ ੬੭੫ ਹੈ। ਕਬਿੱਤਾਂ ਦੇ ਨਾਲ ਕੁਝ ਸਵਈਏ ਵੀ ਸੰਮਿਲਤ ਹਨ, ਪਰ ਵਧੇਰੇ ਗਿਣਤੀ ਕਬਿੱਤਾਂ ਦੀ ਹੀ ਹੈ। ਭਾਈ ਗੁਰਦਾਸ ਜੀ ਦੇ ਕਬਿੱਤਾਂ ਦੀ ਇਕ ਉਦਾਹਰਨ ਨਿਮਨ ਅੰਕਿਤ ਅਨੁਸਾਰ ਹੈ:

*ਤੋ ਸੋ ਨ ਨਾਥੁ ਅਨਾਥ ਨ ਮੋ ਸਰਿ, ਤੋ ਸੋ ਨ ਦਾਨੀ ਨ ਮੋ ਸੋ ਭਿਖਾਰੀ॥*
*ਮੋ ਸੋ ਨ ਦੀਨ ਦਇਆਲ ਨ ਤੋ ਸਰਿ, ਮੋ ਸੋ ਅਗਿਆਨੁ ਨ ਤੋ ਸੋ ਬਿਚਾਰੀ॥*
*ਮੋ ਸੋ ਨ ਪਤਿਤ ਨ ਪਾਵਨ ਤੋ ਸਰਿ, ਮੋ ਸੋ ਬਿਕਾਰੀ ਨ ਤੋ ਸੋ ਉਪਕਾਰੀ॥*
*ਮੋਰੇ ਹੈ ਅਵਗੁਨ ਤੂ ਗੁਨ ਸਾਗਰ, ਜਾਤ ਰਸਾਤਲ ਓਟ ਤਿਹਾਰੀ॥ (ਕਬਿੱਤ ੫੨੮)*

■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸਮਾਗਮ ਮੁੜ ਆਰੰਭੇ ਜਾਣਗੇ –ਬੀਬੀ ਜਗੀਰ ਕੌਰ

### ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਲਏ ਗਏ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਗੁਰਮਤਿ ਸਮਾਗਮਾਂ ਦੀ ਲੜੀ ਮੁੜ ਆਰੰਭਣ ਦਾ ਫੈਸਲਾ ਕੀਤਾ ਗਿਆ ਹੈ। ਇਸ ਤਹਿਤ ਪੰਜਾਬ ਅਤੇ ਦੇਸ਼ ਦੇ ਹੋਰਨਾਂ ਸੂਬਿਆਂ ਅੰਦਰ ਵੱਖ-ਵੱਖ ਥਾਵਾਂ 'ਤੇ ਸਮਾਗਮ ਆਯੋਜਤ ਕੀਤੇ ਜਾਣਗੇ ਅਤੇ ਵਿਸ਼ਾਲ ਪੱਧਰ 'ਤੇ ਮੁੱਖ ਸਮਾਗਮ ਵੀ ਹੋਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਦੱਸਿਆ ਕਿ ਕੋਰੋਨਾ ਕਾਰਨ ੪੦੦ ਸਾਲਾ ਪ੍ਰਕਾਸ਼ ਪੁਰਬ ਦੇ ਸਮਾਗਮ ਸੰਖੇਪ ਰੂਪ ਵਿਚ ਕੀਤੇ ਗਏ ਸਨ ਅਤੇ ਜੇਕਰ ਹਾਲਾਤ ਸੁਖਾਵੇਂ ਰਹੇ ਤਾਂ ਜਲਦ ਹੀ ਸਮਾਗਮ ਮੁੜ ਆਰੰਭੇ ਜਾਣਗੇ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਪ੍ਰਚਾਰਕਾਂ ਦੀਆਂ ਡਿਊਟੀਆਂ ਲਗਾਈਆਂ ਜਾ ਰਹੀਆਂ ਹਨ, ਜੋ ਵੱਖ-ਵੱਖ ਥਾਵਾਂ 'ਤੇ ਸਮਾਗਮਾਂ ਦੀ ਰੂਪ-ਰੇਖਾ ਉਲੀਕਣਗੇ। ਉਨ੍ਹਾਂ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਪਿੰਡਾਂ ਦੇ ਉਨ੍ਹਾਂ ਗ੍ਰੰਥੀਆਂ ਨੂੰ ੨ ਹਜ਼ਾਰ ਰੁਪਏ ਮਾਸਿਕ ਸਹਾਇਤਾ ਦੇਣ ਦਾ ਵੀ ਫੈਸਲਾ ਕੀਤਾ ਹੈ, ਜੋ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਰਹਿਤ ਮਰਯਾਦਾ ਨੂੰ ਸਮਰਪਿਤ ਹਨ ਅਤੇ ਘੱਟੋ-ਘੱਟ ੧੦ ਲੋਕਾਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਥਿਆ ਨਿਰੰਤਰ ਦੇਣਗੇ। ਉਨ੍ਹਾਂ ਕਿਹਾ ਕਿ ਇਹ ਗ੍ਰੰਥੀ ਸ਼ੁੱਧ ਗੁਰਬਾਣੀ ਉਚਾਰਨ ਅਤੇ ਇਤਿਹਾਸ ਤੋਂ ਜਾਣੂ ਹੋਣੇ ਚਾਹੀਦੇ ਹਨ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਨੌਵੇਂ ਪਾਤਸ਼ਾਹ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਵੱਖ-ਵੱਖ ਇਤਿਹਾਸਕ ਗੁਰਦੁਆਰਾ ਸਾਹਿਬਾਨ ਵਿਖੇ ਦਵਾਈਆਂ ਦੇ ਸਟੋਰ ਅਤੇ ਟੈਸਟਾਂ ਲਈ ਲੈਬ ਖੋਲ੍ਹਣ ਦਾ ਵੀ ਫੈਸਲਾ ਕੀਤਾ ਹੈ। ਉਨ੍ਹਾਂ ਦੱਸਿਆ ਕਿ ਪਹਿਲਾਂ ਸ੍ਰੀ ਦਰਬਾਰ ਸਾਹਿਬ ਵਿਖੇ ਇਸ ਸਬੰਧ ਵਿਚ ਫੈਸਲਾ ਕੀਤਾ ਗਿਆ ਸੀ, ਜਿਸ ਦੀ ਤਿਆਰੀ ਚੱਲ ਰਹੀ ਹੈ। ਇਸ ਦੇ ਵਿਸਥਾਰ ਵਿਚ ਹੁਣ ਵੱਖ-ਵੱਖ ਗੁਰਦੁਆਰਾ ਸਾਹਿਬਾਨ ਵਿਚ ਵੀ ਇਹ ਸਟੋਰ ਅਤੇ ਲੈਬ ਖੋਲ੍ਹੀਆਂ ਜਾਣਗੀਆਂ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਦਾ ਮੰਤਵ ਬਿਨਾ ਲਾਭ-ਹਾਨੀ ਦੇ ਲੋੜਵੰਦਾਂ ਨੂੰ ਸਸਤੀਆਂ ਦਵਾਈਆਂ ਮੁਹੱਈਆ ਕਰਵਾਉਣਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਰਾਹੀਂ ਕੋਰੋਨਾ ਮਹਾਂਮਾਰੀ ਨਾਲ ਨਜਿੱਠਣ ਲਈ ਵੀ ਲੋਕਾਂ ਨੂੰ ਵੱਡੀਆਂ ਸਹੂਲਤਾਂ ਦਿੱਤੀਆਂ ਗਈਆਂ। ਇਸ ਤਹਿਤ ਕੋਰੋਨਾ ਕੇਅਰ ਵਾਰਡ ਅਤੇ ਕੋਰੋਨਾ ਵੈਕਸੀਨ ਦਾ ਵਿਸ਼ਾਲ ਪੱਧਰ 'ਤੇ ਪ੍ਰਬੰਧ ਕੀਤਾ ਗਿਆ। ਉਨ੍ਹਾਂ ਦੱਸਿਆ ਕਿ ਹੁਣ ਤੱਕ ਕਰੀਬ ਪੌਣੇ ਦੋ ਕਰੋੜ ਰੁਪਏ ਲੋਕਾਂ ਨੂੰ ਕੋਰੋਨਾ ਤੋਂ ਬਚਾਅ ਲਈ ਸੇਵਾਵਾਂ ਤਹਿਤ ਖਰਚੇ ਜਾ ਚੁੱਕੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਸੇਵਾਵਾਂ ਨਿਰੰਤਰ ਜਾਰੀ ਰਹਿਣਗੀਆਂ ਅਤੇ ਲੋੜ ਅਨੁਸਾਰ ਹਰ ਤਰ੍ਹਾਂ ਦੇ ਪ੍ਰਬੰਧ ਕੀਤੇ ਜਾਣਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਵਿਖੇ ਮਾਤਾ ਸਾਹਿਬ ਕੌਰ ਕਾਲਜ ਵਿਚ ਹੁਣ ੪੦੦ ਅੰਮ੍ਰਿਤਧਾਰੀ ਬੱਚੀਆਂ ਨੂੰ ਮੁਫ਼ਤ ਪੜ੍ਹਾਉਣ ਦਾ ਫੈਸਲਾ ਕੀਤਾ ਗਿਆ ਹੈ। ਇਨ੍ਹਾਂ ਬੱਚੀਆਂ ਦੀ ਰਿਹਾਇਸ਼ ਤੇ ਖਾਣੇ ਦਾ ਪ੍ਰਬੰਧ ਵੀ ਸ਼੍ਰੋਮਣੀ ਕਮੇਟੀ ਕਰੇਗੀ। ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ੨੦੦ ਬੱਚੀਆਂ ਨੂੰ ਇਹ ਸਹੂਲਤ ਦਿੱਤੀ ਜਾ ਰਹੀ ਸੀ। ਉਨ੍ਹਾਂ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਇੰਜੀਨੀਅਰਿੰਗ ਕਾਲਜਾਂ ਵਿਚ ਦਾਖ਼ਲ ਹੋਣ ਵਾਲੇ ਵਿਦਿਆਰਥੀਆਂ ਨੂੰ ੩੦ ਹਜ਼ਾਰ ਰੁਪਏ ਤੱਕ ਦੀ ਛੋਟ ਦਿੱਤੀ ਜਾਵੇਗੀ।

ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸ੍ਰੀ ਦਰਬਾਰ ਸਾਹਿਬ ਵਿਖੇ ਪੁੱਜਦੀਆਂ ਸੰਗਤਾਂ ਨੂੰ ਰਿਹਾਇਸ਼ ਦੀ ਸਹੂਲਤ ਦਾ ਵਿਸਥਾਰ ਕਰਨ ਲਈ ਜਲਦ ਹੀ ਨਵੀਆਂ ਸਰਾਵਾਂ ਦਾ ਨਿਰਮਾਣ ਕਰੇਗੀ। ਇਸ ਤਹਿਤ ਸ੍ਰੀ ਗੁਰੂ ਰਾਮਦਾਸ ਸਰ੍ਹਾਂ ਵਾਲੀ ਜਗ੍ਹਾ 'ਤੇ ਨਾ-ਵਰਤੋਂਯੋਗ ਕਮਰਿਆਂ ਦੀ ਥਾਂ ਨਵੇਂ ਕਮਰੇ ਬਣਾਏ ਜਾਣਗੇ, ਪਰ ਬਾਹਰੀ ਦਿੱਖ ਨੂੰ ਹੂਬਹੂ ਕਾਇਮ ਰੱਖਿਆ ਜਾਵੇਗਾ। ਬੀਬੀ ਜਗੀਰ ਕੌਰ ਨੇ ਇਹ ਵੀ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਸਰਾਂ ਵਿਚ ਜੂਨ ੧੯੮੪ ਦੇ ਘੱਲੂਘਾਰੇ ਸਮੇਂ ਬਹੁਤ ਸਾਰੇ ਸਿੰਘਾਂ ਦੀਆਂ ਸ਼ਹਾਦਤਾਂ ਵੀ ਹੋਈਆਂ ਹਨ, ਜਿਨ੍ਹਾਂ ਦੀ ਯਾਦ ਨੂੰ ਸੰਭਾਲਣ ਲਈ ਸਰਾਂ ਦੀ ਢੁੱਕਵੀਂ ਥਾਂ 'ਤੇ ਉਨ੍ਹਾਂ ਦੇ ਨਾਮ ਲਿਖੇ ਜਾਣਗੇ ਅਤੇ ਤਸਵੀਰਾਂ ਵੀ ਲਗਾਈਆਂ ਜਾਣਗੀਆਂ। ਇਸ ਤੋਂ ਇਲਾਵਾ ਪਹਿਲੀਆਂ ਸਾਰੀਆਂ ਸਰਾਵਾਂ ਦੇ ਕਮਰਿਆਂ ਦੀ ਲੋੜ ਅਨੁਸਾਰ ਮੁਰੰਮਤ ਵੀ ਕਰਵਾਈ ਜਾਵੇਗੀ। ਬੀਬੀ ਜਗੀਰ ਕੌਰ ਨੇ ਇਹ ਵੀ ਜਾਣਕਾਰੀ ਦਿੱਤੀ ਕਿ ਸ਼੍ਰੋਮਣੀ ਕਮੇਟੀ ਨੇ ਕਿਸਾਨ ਸੰਘਰਸ਼ ਦੌਰਾਨ ਅਕਾਲ ਚਲਾਣਾ ਕਰਨ ਵਾਲੇ ਕਿਸਾਨਾਂ ਦੇ ਨਾਲ ਨਾਲ ਜ਼ਖ਼ਮੀ ਅਤੇ ਬਿਮਾਰ ਕਿਸਾਨਾਂ ਦੀ ਮੱਦਦ ਲਈ ਤਿੰਨ ਕਰੋੜ ਰੁਪਏ ਦੇ ਕਰੀਬ ਸਹਾਇਤਾ ਜਾਰੀ ਕੀਤੀ ਜਾ ਚੁੱਕੀ ਹੈ।

ਸ੍ਰੀ ਦਰਬਾਰ ਸਾਹਿਬ ਦੇ ਬਾਹਰ ਤਿਆਰ ਕੀਤੇ ਜਾ ਰਹੇ ਜੋੜਾ ਘਰ ਅਤੇ ਵਹੀਕਲ ਸਟੈਂਡ ਦੀ ਖੁਦਾਈ ਦੌਰਾਨ ਮਿਲੇ ਇਮਾਰਤੀ ਢਾਂਚੇ ਬਾਰੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਬਾਰੇ ਪੁਰਾਤਤਵ ਵਿਭਾਗ ਦੀ ਟੀਮ ਪੁੱਜ ਗਈ ਹੈ ਅਤੇ ਜੇਕਰ ਇਸ ਦਾ ਸਬੰਧ ਸਿੱਖ ਇਤਿਹਾਸ ਨਾਲ ਜੁੜਦਾ ਹੋਇਆ ਤਾਂ ਇਸ ਨੂੰ ਸੰਭਾਲਿਆ ਜਾਵੇਗਾ। ਉਨ੍ਹਾਂ ਕਿਹਾ ਕਿ ਉਂਝ ਇਹ ਗਲਿਆਰਾ ੧੯੮੪ ਦੇ ਫ਼ੌਜੀ ਹਮਲੇ ਮਗਰੋਂ ਸਰਕਾਰ ਨੇ ਲੋਕਾਂ ਦੇ ਘਰ ਅਤੇ ਦੁਕਾਨਾਂ ਆਦਿ ਢਾਹ ਕੇ ਬਣਾਇਆ ਸੀ। ਉਨ੍ਹਾਂ ਕਿਹਾ ਕਿ ਇਸ ਮਾਮਲੇ ਵਿਚ ਰਾਜਨੀਤੀ ਨਹੀਂ ਹੋਣੀ ਚਾਹੀਦੀ, ਕਿਉਂਕਿ ਸ਼੍ਰੋਮਣੀ ਕਮੇਟੀ ਜ਼ੁੰਮੇਵਾਰ ਸੰਸਥਾ ਹੁੰਦਿਆਂ ਸੰਜੀਦਾ ਤੌਰ 'ਤੇ ਕਾਰਜ ਕਰ ਰਹੀ ਹੈ। ਅੰਤ੍ਰਿੰਗ ਕਮੇਟੀ ਵੱਲੋਂ ਸਾਬਕਾ ਜਥੇਦਾਰ ਗਿਆਨੀ ਜੋਗਿੰਦਰ ਸਿੰਘ ਵੇਦਾਂਤੀ, ਸਾਬਕਾ ਹੈੱਡ ਗ੍ਰੰਥੀ ਗਿਆਨੀ ਭਗਵਾਨ ਸਿੰਘ ਅਤੇ ਸਾਬਕਾ ਮੀਤ ਪ੍ਰਧਾਨ ਸ. ਦਲੀਪ ਸਿੰਘ ਮੱਲੂਨੰਗਲ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦੀ ਪ੍ਰਵਾਨਗੀ ਦੇਣ ਦੇ ਨਾਲ-ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਹੈੱਡ ਗ੍ਰੰਥੀ ਸਿੰਘ ਸਾਹਿਬ ਗਿਆਨੀ ਮੋਹਨ ਸਿੰਘ ਆਪਣਾ ਮਕਾਨ ਸ੍ਰੀ ਦਰਬਾਰ ਸਾਹਿਬ ਦੇ ਨਾਂ ਲਗਾਉਣ 'ਤੇ ਧੰਨਵਾਦ ਦਾ ਮਤਾ ਪਾਸ ਕੀਤਾ ਗਿਆ। ਇਸ ਦੇ ਨਾਲ ਹੀ ਅੰਤ੍ਰਿੰਗ ਕਮੇਟੀ ਨੇ ਸਿੱਖ ਵਿਦਵਾਨ ਡਾ. ਜੋਧ ਸਿੰਘ ਅਤੇ ਉਡਣੇ ਸਿੱਖ ਸ. ਮਿਲਖਾ ਸਿੰਘ ਦੇ ਚਲਾਣੇ 'ਤੇ ਅਫ਼ਸੋਸ ਪ੍ਰਗਟ ਕਰਦਿਆਂ ਵਿਛੜੀਆਂ ਰੂਹਾਂ ਨੂੰ ਸ਼ਰਧਾਂਜਲੀ ਭੇਟ ਕੀਤੀ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਨਵਤੇਜ ਸਿੰਘ ਕਾਉਣੀ, ਸ. ਬਲਦੇਵ ਸਿੰਘ ਚੂੰਘਾਂ, ਸ. ਅਜਮੇਰ ਸਿੰਘ ਖੇੜਾ, ਸ. ਭੁਪਿੰਦਰ ਸਿੰਘ ਭਲਵਾਨ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਦਰਸ਼ਨ ਸਿੰਘ ਸ਼ੇਰ ਖਾਂ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਮਿੱਠੂ ਸਿੰਘ ਕਾਹਨੇਕੇ, ਸ. ਅਮਰੀਕ

ਸਿੰਘ ਸ਼ਾਹਪੁਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਓਐਸਡੀ ਸ. ਸਤਬੀਰ ਸਿੰਘ ਧਾਮੀ, ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ ਹਾਜ਼ਰ ਸਨ। ੨੦ ਜੁਲਾਈ

# ਐਨਸੀਈਆਰਟੀ ਦੀਆਂ ਕਿਤਾਬਾਂ 'ਚ ਪ੍ਰਮਾਣਿਕ ਇਤਿਹਾਸ ਸ਼ਾਮਲ ਕਰਨ ਸਬੰਧੀ ਰਾਜ ਸਭਾ ਦੀ ਕਮੇਟੀ ਨੂੰ ਭੇਜਿਆ ਖਰੜਾ-ਬੀਬੀ ਜਗੀਰ ਕੌਰ

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਐਨਸੀਈਆਰਟੀ ਵੱਲੋਂ ਵੱਖ-ਵੱਖ ਜਮਾਤਾਂ ਲਈ ਤਿਆਰ ਕੀਤੀਆਂ ਜਾਂਦੀਆਂ ਸਿਲੇਬਸ ਦੀਆਂ ਕਿਤਾਬਾਂ ਵਿਚ ਪ੍ਰਮਾਣਿਕ ਇਤਿਹਾਸ ਸ਼ਾਮਲ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਖਰੜਾ ਭੇਜਿਆ ਗਿਆ ਹੈ। ਉਨ੍ਹਾਂ ਦੱਸਿਆ ਕਿ ਬੀਤੇ ਸਮੇਂ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨਾਲ ਆਨਲਾਈਨ ਮੀਟਿੰਗ ਸਮੇਂ ਉਨ੍ਹਾਂ ਨੂੰ ਸਿਲੇਬਸ ਦੀਆਂ ਕਿਤਾਬਾਂ ਵਿਚ ਇਤਿਹਾਸ ਨੂੰ ਵਿਗਾੜ ਕੇ ਪੇਸ਼ ਕਰਨ ਦਾ ਮਾਮਲਾ ਉਠਾਇਆ ਗਿਆ ਸੀ ਅਤੇ ਇਸ ਸਬੰਧ ਵਿਚ ਪ੍ਰਮਾਣਕ ਇਤਿਹਾਸ ਨੂੰ ਸ਼ਾਮਲ ਕਰਵਾਉਣ ਲਈ ਕਮੇਟੀ ਗਠਿਤ ਕਰਨ ਲਈ ਕਿਹਾ ਸੀ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਰਾਜ ਸਭਾ ਕਮੇਟੀ ਵੱਲੋਂ ਸੁਝਾਅ ਮੰਗੇ ਗਏ ਹਨ, ਜਿਸ 'ਤੇ ਕਾਰਵਾਈ ਕਰਦਿਆਂ ਸ਼੍ਰੋਮਣੀ ਕਮੇਟੀ ਨੇ ਸਿੱਖ ਵਿਦਵਾਨਾਂ ਅਤੇ ਸੰਸਥਾਵਾਂ ਨਾਲ ਇਕੱਤਰਤਾਵਾਂ ਕਰਕੇ ਮੁੱਢਲੇ ਤੌਰ 'ਤੇ ਖਰੜਾ ਭੇਜਿਆ ਹੈ। ਇਸ ਖਰੜੇ ਦੇ ਸਬੰਧ ਵਿਚ ਕਰੀਬ ੫ ਹਜ਼ਾਰ ਈਮੇਲਾਂ ਵੀ ਪ੍ਰਾਪਤ ਹੋਈਆਂ ਹਨ। ਬੀਬੀ ਜਗੀਰ ਕੌਰ ਨੇ ਕਿਹਾ ਕਿ ਆਏ ਸੁਝਾਵਾਂ ਅਨੁਸਾਰ ਰਾਜ ਸਭਾ ਕਮੇਟੀ ਨੂੰ ਮੁੜ ਮੁਕੰਮਲ ਕਰਕੇ ਵੀ ਜਲਦ ਹੀ ਭੇਜੀਆਂ ਜਾਣਗੀਆਂ। ਸ਼੍ਰੋਮਣੀ ਕਮੇਟੀ ਵੱਲੋਂ ਇਤਿਹਾਸ ਨਾਲ ਛੇੜ-ਛਾੜ ਕਰਨ ਦੇ ਮਾਮਲਿਆਂ ਪ੍ਰਤੀ ਸਮੇਂ ਸਮੇਂ 'ਤੇ ਅਵਾਜ਼ ਉਠਾ ਕੇ ਚਿਰਾਂ ਤੋਂ ਇਹ ਮੰਗ ਕੀਤੀ ਜਾਂਦੀ ਰਹੀ ਹੈ ਕਿ ਵਿਦਿਆਰਥੀਆਂ ਨੂੰ ਪੜ੍ਹਾਇਆ ਜਾਣ ਵਾਲਾ ਇਤਿਹਾਸ ਸ਼੍ਰੋਮਣੀ ਕਮੇਟੀ ਤੋਂ ਪ੍ਰਵਾਨ ਕਰਵਾ ਕੇ ਹੀ ਕਿਤਾਬਾਂ ਵਿਚ ਸ਼ਾਮਲ ਕੀਤਾ ਜਾਵੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਰਾਜ ਸਭਾ ਕਮੇਟੀ ਨੂੰ ਇਹ ਅਪੀਲ ਵੀ ਕਰਾਂਗੇ ਕਿ ਮੌਜੂਦਾ ਸਮੇਂ ਇਤਿਹਾਸ ਸ਼ਾਮਲ ਕਰਨ ਮਗਰੋਂ ਸ਼੍ਰੋਮਣੀ ਕਮੇਟੀ ਨੂੰ ਦਿਖਾ ਕੇ ਹੀ ਪੁਸਤਕਾਂ ਛਾਪੀਆਂ ਜਾਣ।

# 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਹਰ ਹਲਕੇ ਵਿਚ ਹੋਵੇਗਾ ਇੱਕ ਵੱਡਾ ਸਮਾਗਮ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪ੍ਰਚਾਰਕਾਂ ਨਾਲ ਇਕ ਵਿਸ਼ੇਸ਼ ਇਕੱਤਰਤਾ ਕਰਕੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਤ ਸਿੱਖੀ ਪ੍ਰਚਾਰ ਲਈ ਗੁਰਮਤਿ ਸਮਾਗਮਾਂ ਦੀ ਲੜੀ ਆਰੰਭਣ ਲਈ ਆਦੇਸ਼ ਕੀਤੇ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਤੇਜਾ ਸਿੰਘ ਸਮੁੰਦਰੀ ਹਾਲ ਵਿਚ ਹੋਈ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਮੌਜੂਦ ਸਨ।

ਇਸ ਮੌਕੇ ਸੰਬੋਧਨ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਪ੍ਰਚਾਰਕ ਸ਼੍ਰੇਣੀ ਦਾ ਯੋਗਦਾਨ ਅਤਿ ਮਹੱਤਵਪੂਰਨ ਹੈ ਅਤੇ ਸੰਗਤ ਅੰਦਰ ਗੁਰਮਤਿ ਦੀ ਵਿਚਾਰਧਾਰਾ ਦਾ ਸੰਚਾਰ ਕਰਨ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਚਾਰਕਾਂ ਦੀ ਭੂਮਿਕਾ ਸ਼ਲਾਘਾਯੋਗ ਰਹੀ ਹੈ। ਉਨ੍ਹਾਂ ਕਿਹਾ ਕਿ ਕੋਰੋਨਾ ਦੇ ਕਾਰਨ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਮੌਕੇ ਵੱਡੇ ਪੱਧਰ 'ਤੇ ਸਮਾਗਮ ਨਹੀਂ ਕੀਤੇ ਜਾ ਸਕੇ ਸਨ। ਇਸ ਲਈ ਅੰਤ੍ਰਿੰਗ ਕਮੇਟੀ ਨੇ ਫੈਸਲਾ ਕੀਤਾ ਹੈ ਕਿ ਹੁਣ ਗੁਰਮਤਿ ਸਮਾਗਮਾਂ ਦੀ ਲੜੀ ਆਰੰਭ ਕੀਤੀ ਜਾਵੇ। ਉਨ੍ਹਾਂ ਕਿਹਾ ਕਿ ਹਰ ਹਲਕੇ ਵਿਚ ਇੱਕ ਵੱਡਾ ਸਮਾਗਮ ਕੀਤਾ ਜਾਵੇਗਾ, ਜਿਸ ਤੋਂ ਪਹਿਲਾਂ ਉਸ ਹਲਕੇ ਦੇ ਸਾਰੇ ਪਿੰਡਾਂ ਵਿਚ ਪ੍ਰਚਾਰਕ ਸਿੰਘ ਸਮਾਗਮ ਕਰਨਗੇ। ਇਸ ਦੇ ਨਾਲ ਹੀ ਪੰਜਾਬ ਤੋਂ ਬਾਹਰ ਵੱਖ-ਵੱਖ ਸੂਬਿਆਂ ਵਿਚ ਵੀ ਵੱਡੇ ਸਮਾਗਮ ਕਰਕੇ ਸੰਗਤਾਂ ਨੂੰ ਗੁਰਮਤਿ ਨਾਲ ਜੋੜਣ ਦਾ ਉਪਰਾਲਾ ਕੀਤਾ ਜਾਵੇਗਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਅੰਤ੍ਰਿੰਗ ਕਮੇਟੀ ਵੱਲੋਂ ਇੱਕ ਫੈਸਲਾ ਕੀਤਾ ਗਿਆ ਹੈ ਕਿ ਪਿੰਡਾਂ ਵਿਚ ਜੋ ਗ੍ਰੰਥੀ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਰਹਿਤ ਮਰਯਾਦਾ ਨੂੰ ਸਮਰਪਿਤ ਹਨ ਅਤੇ ਘੱਟੋ-ਘੱਟ ਦਸ ਪ੍ਰਾਣੀਆਂ ਨੂੰ ਗੁਰਬਾਣੀ ਦੀ ਸੰਥਿਆਂ ਦਿੰਦੇ ਹੋਣ ਉਨ੍ਹਾਂ ਨੂੰ ਦੋ ਹਜ਼ਾਰ ਰੁਪਏ ਮਾਸਿਕ ਸਹਾਇਤਾ ਦਿੱਤੀ ਜਾਵੇਗੀ। ਉਨ੍ਹਾਂ ਕਿਹਾ ਕਿ ਇਸ ਸਬੰਧੀ ਪ੍ਰਚਾਰਕ ਸਾਹਿਬਾਨ ਪਿੰਡਾਂ ਵਿਚੋਂ ਉਨ੍ਹਾਂ ਗ੍ਰੰਥੀਆਂ ਦਾ ਪਤਾ ਲਗਾਉਣ ਜਿਨ੍ਹਾਂ ਨੇ ਆਪ ਸੰਥਿਆਂ ਲਈ ਹੋਵੇ ਅਤੇ ਬੱਚਿਆਂ ਨੂੰ ਸੰਥਿਆਂ ਕਰਵਾ ਸਕਦੇ ਹੋਣ।

ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਸੰਬੋਧਨ ਕੀਤਾ। ਉਨ੍ਹਾਂ ਪ੍ਰਚਾਰਕਾਂ ਨੂੰ ਗੁਰੂ ਸਾਹਿਬਾਨ ਦੇ ਫਲਸਫੇ ਨੂੰ ਘਰ-ਘਰ ਤੱਕ ਪਹੁੰਚਾਉਣ ਲਈ ਪ੍ਰੇਰਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਸਿਮਰਜੀਤ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਓਐਸਡੀ ਡਾ. ਅਮਰੀਕ ਸਿੰਘ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਕਰਤਾਰ ਸਿੰਘ, ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸਹੂਰ, ਭਾਈ ਜਗਦੇਵ ਸਿੰਘ, ਭਾਈ ਸਰਬਜੀਤ ਸਿੰਘ ਢੋਟੀਆ, ਪ੍ਰਚਾਰਕ ਭਾਈ ਜੱਜ ਸਿੰਘ, ਭਾਈ ਪਰਮਜੀਤ ਸਿੰਘ, ਭਾਈ ਗੁਰਬਚਨ ਸਿੰਘ ਕਲਸੀਆਂ, ਭਾਈ ਰਣਜੀਤ ਸਿੰਘ, ਭਾਈ ਅਮਰ ਸਿੰਘ, ਭਾਈ ਗੁਰਭੇਜ ਸਿੰਘ ਆਦਿ ਮੌਜੂਦ ਸਨ। ੨੨ ਜੁਲਾਈ

# ਕਰਤਾਰਪੁਰ ਸਾਹਿਬ ਦਾ ਲਾਂਘਾ ਖੋਲਣ ਲਈ ਸੰਜੀਦਗੀ ਦਿਖਾਵੇ ਭਾਰਤ ਸਰਕਾਰ- ਬੀਬੀ ਜਗੀਰ ਕੌਰ

## ਗੁਰਦੁਆਰਾ ਬਾਬਾ ਬੁੱਢਾ ਸਾਹਿਬ ਰਮਦਾਸ ਵਿਖੇ ਲੰਗਰ ਤੇ ਦੀਵਾਨ ਹਾਲ ਦਾ ਕੀਤਾ ਉਦਘਾਟਨ

ਰਮਦਾਸ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦਾ ਲਾਂਘਾ ਮੁੜ ਨਾ ਖੋਲਣ ਦੇ ਮਾਮਲੇ ਵਿਚ ਭਾਰਤ ਸਰਕਾਰ ਨੂੰ ਨਿਸ਼ਾਨੇ 'ਤੇ ਲਿਆ ਹੈ। ਉਨ੍ਹਾਂ ਆਖਿਆ ਕਿ ਇੰਝ ਲਗਦਾ ਹੈ ਕਿ ਜਿਵੇਂ ਭਾਰਤ ਸਰਕਾਰ ਨੇ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਚਰਨ ਛੋਹ ਪ੍ਰਾਪਤ ਪਾਕਿਸਤਾਨ ਵਿਚਲੇ ਅਸਥਾਨ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦਾ ਲਾਂਘਾ ਕੇਵਲ ਸੰਗਤ ਦੀਆਂ ਅੱਖਾਂ ਵਿਚ ਘੱਟਾ ਪਾਉਣ ਲਈ ਹੀ ਖੋਲ੍ਹਿਆ ਹੋਵੇ। ਜੇਕਰ ਸਰਕਾਰ ਇਸ ਸਬੰਧ ਵਿਚ ਸੰਜੀਦਾ ਹੁੰਦੀ ਤਾਂ ਲੰਮੇਂ ਸਮੇਂ ਤੋਂ ਬੰਦ ਪਿਆ ਲਾਂਘਾ ਮੁੜ

ਖੋਲਣ ਦੀ ਪਹਿਲਕਦਮੀ ਕਰਦੀ। ਉਨ੍ਹਾਂ ਕਿਹਾ ਕਿ ਹੁਣ ਜਦੋਂ ਧਾਰਮਿਕ ਅਸਥਾਨ ਅਤੇ ਹੋਰ ਜਨਤਕ ਥਾਵਾਂ ਖੋਲੀਆਂ ਜਾ ਚੁੱਕੀਆਂ ਹਨ ਤਾਂ ਕਰਤਾਰਪੁਰ ਸਾਹਿਬ ਲਾਂਘੇ 'ਤੇ ਕੋਰੋਨਾ ਦਾ ਬਾਹਨਾ ਨਹੀਂ ਰਹਿਣਾ ਚਾਹੀਦਾ।

ਬੀਬੀ ਜਗੀਰ ਕੌਰ ਅੰਮ੍ਰਿਤਸਰ ਦੇ ਕਸਬਾ ਰਮਦਾਸ 'ਚ ਬਾਬਾ ਬੁੱਢਾ ਸਾਹਿਬ ਜੀ ਦੇ ਪਾਵਨ ਅਸਥਾਨ ਵਿਖੇ ਲੰਗਰ ਹਾਲ ਅਤੇ ਦੀਵਾਨ ਹਾਲ ਦਾ ਉਦਘਾਟਨ ਕਰਨ ਲਈ ਪੁੱਜੇ ਹੋਏ ਸਨ। ਇਸ ਮੌਕੇ ਉਨ੍ਹਾਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਸ੍ਰੀ ਕਰਤਾਰਪੁਰ ਸਾਹਿਬ ਲਾਂਘਾ ਭਾਰਤ ਸਰਕਾਰ ਨੂੰ ਤੁਰੰਤ ਖੋਲਣਾ ਚਾਹੀਦਾ ਹੈ, ਕਿਉਂਕਿ ਇਸ ਨਾਲ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਜੁੜੀਆਂ ਹੋਈਆਂ ਹਨ। ਬੀਬੀ ਜਗੀਰ ਕੌਰ ਨੇ ਕਿਹਾ ਕਿ ਇਸ ਸਬੰਧ ਵਿਚ ਭਾਰਤ ਸਰਕਾਰ ਨੂੰ ਕਈ ਵਾਰ ਪੱਤਰ ਲਿਖੇ ਗਏ ਹਨ ਅਤੇ ਜਲਦੀ ਹੀ ਇਕ ਹੋਰ ਪੱਤਰ ਵੀ ਲਿਖਿਆ ਜਾਵੇਗਾ।

ਇਸ ਦੌਰਾਨ ਬੀਬੀ ਜਗੀਰ ਕੌਰ ਨੇ ਅਕਾਲੀ ਸਰਕਾਰ ਵੱਲੋਂ ਬਣਾਈਆਂ ਗਈਆਂ ਵਿਰਾਸਤੀ ਯਾਦਗਾਰਾਂ ਦੀ ਮੌਜੂਦਾ ਸਰਕਾਰ ਵੱਲੋਂ ਕੀਤੀ ਜਾ ਰਹੀ ਅਣਦੇਖੀ ਦੀ ਨਿੰਦਾ ਕੀਤੀ ਅਤੇ ਕਿਹਾ ਕਿ ਸ਼੍ਰੋਮਣੀ ਕਮੇਟੀ ਇਨ੍ਹਾਂ ਯਾਦਗਾਰਾਂ ਵਿਖੇ ਬੂਟੇ ਲਗਾ ਕੇ ਵਾਤਾਵਰਣ ਨੂੰ ਸਾਫ ਸੁਥਰਾ ਬਣਾਉਣ ਲਈ ਯਤਨ ਕਰੇਗੀ। ਉਨ੍ਹਾਂ ਕਿਹਾ ਕਿ ਅਕਾਲੀ ਸਰਕਾਰ ਨੇ ਯਾਦਗਾਰਾਂ ਸਥਾਪਤ ਕਰਕੇ ਵਿਰਸੇ ਦੀ ਜਾਣਕਾਰੀ ਨਵੀਂ ਪੀੜੀ ਤੱਕ ਪਹੁੰਚਾਉਣ ਦਾ ਵਧੀਆ ਯਤਨ ਕੀਤਾ ਸੀ, ਪਰ ਮੌਜੂਦਾ ਸਰਕਾਰ ਵੱਲੋਂ ਇਨ੍ਹਾਂ ਯਾਦਗਾਰਾਂ ਦੇ ਰੱਖ-ਰਖਾਵ ਲਈ ਸੰਜੀਦਾ ਯਤਨ ਨਹੀਂ ਕੀਤੇ ਜਾ ਰਹੇ।

ਬੀਬੀ ਜਗੀਰ ਕੌਰ ਨੇ ਇਕ ਸਵਾਲ ਦੇ ਜਵਾਬ ਵਿਚ ਸੁਧੀਰ ਸੂਰੀ ਵੱਲੋਂ ਸਿੱਖ ਸਿਧਾਂਤਾਂ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਰੁੱਧ ਕੀਤੇ ਗਏ ਕੂੜ ਪ੍ਰਚਾਰ ਨੂੰ ਉਸ ਦੀ ਬਿਮਾਰ ਮਾਨਸਿਕਤਾ ਦਾ ਪ੍ਰਗਟਾਵਾ ਦੱਸਿਆ। ਉਨ੍ਹਾਂ ਕਿਹਾ ਕਿ ਅਜਿਹੇ ਲੋਕ ਪੰਜਾਬ ਦਾ ਸ਼ਾਂਤਮਈ ਮਾਹੌਲ ਨੂੰ ਜਾਣਬੁਝ ਕੇ ਖਰਾਬ ਕਰਨਾ ਚਾਹੁੰਦੇ ਹਨ ਅਤੇ ਭਾਈਚਾਰਕ ਸਾਂਝ ਨੂੰ ਤਾਰ-ਤਾਰ ਕਰਨ ਦੀ ਤਾਕ ਵਿਚ ਰਹਿੰਦੇ ਹਨ। ਉਨ੍ਹਾਂ ਆਖਿਆ ਕਿ ਸਰਕਾਰਾਂ ਨੂੰ ਅਜਿਹੇ ਲੋਕਾਂ ਨੂੰ ਨੱਥ ਪਾ ਕੇ ਰਖਣੀ ਚਾਹੀਦੀ ਹੈ ਤਾਂ ਜੋ ਪੰਜਾਬ ਦਾ ਮਾਹੌਲ ਖਰਾਬ ਨਾ ਹੋਵੇ।

ਇਸ ਦੌਰਾਨ ਬੀਬੀ ਜਗੀਰ ਕੌਰ ਨੇ ਗੁਰਦੁਆਰਾ ਤਪ ਅਸਥਾਨ ਬਾਬਾ ਬੁੱਢਾ ਸਾਹਿਬ ਰਮਦਾਸ ਵਿਖੇ ਲੰਗਰ ਹਾਲ ਅਤੇ ਦੀਵਾਨ ਹਾਲ ਦਾ ਉਦਘਾਟਨ ਕਰਨ ਤੋਂ ਇਲਾਵਾ ਗੁਰਦੁਆਰਾ ਸਮਾਧ ਬਾਬਾ ਬੁੱਢਾ ਸਾਹਿਬ ਵਿਖੇ ਪ੍ਰਬੰਧਕੀ ਬਲਾਕ ਦੇ ਨੀਂਹ ਪੱਥਰ ਤੋਂ ਪਰਦਾ ਵੀ ਹਟਾਇਆ।

ਇਸ ਮੌਕੇ ਸਾਬਕਾ ਵਿਧਾਇਕ ਅਤੇ ਹਲਕਾ ਇੰਚਾਰਜ ਸ. ਅਮਰਪਾਲ ਸਿੰਘ ਬੋਨੀ ਅਜਨਾਲਾ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਕਸਬਾ ਰਮਦਾਸ ਵਿਖੇ ਗੁਰਦੁਆਰਾ ਬਾਬਾ ਬੁੱਢਾ ਸਾਹਿਬ ਜੀ ਨਾਲ ਸਬੰਧਤ ਕਾਰਜ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਦਾ ਧੰਨਵਾਦ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਹਲਕਾ ਮੈਂਬਰ ਮਾਸਟਰ ਅਮਰੀਕ ਸਿੰਘ ਵਿਛੋਆ ਨੇ ਵੀ ਸੰਗਤਾਂ ਨਾਲ ਵਿਚਾਰ ਸਾਂਝੇ ਕੀਤੇ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦਾ ਸਨਮਾਨ ਵੀ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਡਾ. ਅਵਤਾਰ ਕੌਰ ਅਜਨਾਲਾ, ਬਾਬਾ ਜਗਤਾਰ ਸਿੰਘ ਤਰਨਤਾਰਨ ਵਾਲੇ, ਬਾਬਾ ਗੁਰਮੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ, ਮਾਸਟਰ ਅਮਰੀਕ ਸਿੰਘ ਵਿਛੋਆ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਕੁਲਦੀਪ ਸਿੰਘ ਤੇੜਾ, ਬੀਬੀ ਜੋਗਿੰਦਰ ਕੌਰ, ਵਧੀਕ ਸਕੱਤਰ ਸ. ਸੁਖਦੇਵ ਸਿੰਘ

ਭੂਰਾ ਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਹਰਵਿੰਦਰ ਸਿੰਘ ਰੂਪੋਵਾਲੀ, ਡਾ. ਸੁਖਬੀਰ ਸਿੰਘ ਓਐਸਡੀ. ਸ. ਸ਼ਮਸ਼ੇਰ ਸਿੰਘ ਸ਼ੇਰਾ ਸਾਬਕਾ ਕੌਂਸਲਰ, ਸ. ਕਰਮਜੀਤ ਸਿੰਘ ਕਿਆਮਪੁਰ ਸਾਬਕਾ ਮੀਤ ਸਕੱਤਰ, ਸ. ਕਰਮਜੀਤ ਸਿੰਘ ਨਾਭਾ ਆਦਿ ਹਾਜ਼ਰ ਸਨ। ੭ ਜੁਲਾਈ

# ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨਾਲ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠ ਆਉਂਦੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨਾਲ ਇਥੇ ਭਾਈ ਗੁਰਦਾਸ ਹਾਲ ਵਿਖੇ ਵਿਸ਼ੇਸ਼ ਇਕੱਤਰਤਾ ਕਰਕੇ ਉਨ੍ਹਾਂ ਨੂੰ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਲਈ ਆਪਣੀ ਡਿਊਟੀ ਤਨਦੇਹੀ ਨਾਲ ਨਿਭਾਉਣ ਦੇ ਨਿਰਦੇਸ਼ ਦਿੱਤੇ। ਬੀਬੀ ਜਗੀਰ ਕੌਰ ਨੇ ਆਖਿਆ ਕਿ ਗੁਰਦੁਆਰਾ ਸਾਹਿਬਾਨ ਨਾਲ ਸੰਗਤਾਂ ਦੀਆਂ ਭਾਵਨਾਵਾਂ ਜੁੜੀਆਂ ਹੁੰਦੀਆਂ ਹਨ ਅਤੇ ਸੰਗਤਾਂ ਦੇਸ਼ ਦੁਨੀਆਂ ਤੋਂ ਗੁਰਦੁਆਰਾ ਸਾਹਿਬਾਨ ਦੇ ਦਰਸ਼ਨ ਦੀਦਾਰ ਕਰਨ ਲਈ ਆਉਂਦੀਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਤੋਂ ਸੰਗਤਾਂ ਚੰਗਾ ਪ੍ਰਭਾਵ ਲੈ ਕੇ ਜਾਣ, ਇਸ ਲਈ ਮੈਨੇਜਰ ਅਤੇ ਹੋਰ ਜ਼ੁੰਮੇਵਾਰ ਅਧਿਕਾਰੀ ਪ੍ਰਬੰਧਾਂ ਨੂੰ ਲੈ ਕੇ ਆਪਣੀ ਜ਼ੁੰਮੇਵਾਰੀ ਨਿਭਾਉਣ।

ਬੀਬੀ ਜਗੀਰ ਕੌਰ ਨੇ ਕਿਹਾ ਕਿ ਸੰਗਤਾਂ ਦੀਆਂ ਪ੍ਰਬੰਧਕਾਂ ਪਾਸੋਂ ਵੱਡੀਆਂ ਆਸਾਂ ਹੁੰਦੀਆਂ ਹਨ, ਇਸ ਲਈ ਸੁਚੇਤ ਰਹਿ ਕੇ ਪ੍ਰਬੰਧ ਕਰਨੇ ਸਾਡੀ ਸਾਰਿਆਂ ਦੀ ਜ਼ੁੰਮੇਵਾਰੀ ਹੈ। ਉਨ੍ਹਾਂ ਕਿਹਾ ਕਿ ਪ੍ਰਬੰਧਾਂ ਵਿਚ ਢਿੱਲ ਨੂੰ ਕਿਸੇ ਵੀ ਤਰ੍ਹਾਂ ਬਰਦਾਸ਼ਤ ਨਹੀਂ ਕੀਤਾ ਜਾਵੇਗਾ। ਉਨ੍ਹਾਂ ਸਮੂਹ ਮੈਨੇਜਰਾਂ ਨੂੰ ਹਦਾਇਤ ਕੀਤੀ ਕਿ ਉਹ ਗੁਰਦੁਆਰਾ ਸਾਹਿਬਾਨ ਅੰਦਰ ਸੇਵਾ ਨਿਭਾਉਣ ਵਾਲੇ ਮੁਲਾਜ਼ਮਾਂ ਨੂੰ ਵੀ ਆਪਣੀ ਡਿਊਟੀ ਪ੍ਰਤੀ ਜਵਾਬਦੇਹ ਬਣਾਉਣ। ਉਨ੍ਹਾਂ ਸਖ਼ਤ ਲਹਿਜ਼ੇ ਵਿਚ ਕਿਹਾ ਕਿ ਜੇਕਰ ਕੋਈ ਮੁਲਾਜ਼ਮ ਕਿਸੇ ਵੀ ਤਰ੍ਹਾਂ ਦੀ ਅਨੈਤਿਕ ਕਾਰਵਾਈ ਵਿਚ ਜਾਂ ਫਿਰ ਨਸ਼ਾਖੋਰੀ ਵਿਚ ਦੋਸ਼ੀ ਪਾਇਆ ਗਿਆ ਤਾਂ ਉਸ ਵਿਰੁੱਧ ਸਖ਼ਤ ਕਾਰਵਾਈ ਦੇ ਨਾਲ-ਨਾਲ ਸਬੰਧਤ ਗੁਰਦੁਆਰਾ ਸਾਹਿਬ ਦਾ ਮੈਨੇਜਰ ਵੀ ਜਵਾਬ-ਦੇਹ ਹੋਵੇਗਾ। ਇਸ ਦੌਰਾਨ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੈਨੇਜਰਾਂ ਨਾਲ ਵੀਚਾਰ ਸਾਂਝੇ ਕਰਦਿਆਂ ਕਿਹਾ ਕਿ ਸਾਰਿਆਂ ਨੂੰ ਸੰਸਥਾ ਦੀ ਬਿਹਤਰੀ ਲਈ ਵਚਨਬੱਧ ਹੋਣ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬ ਦਾ ਮੈਨੇਜਰ ਇਕ ਜ਼ੁੰਮੇਵਾਰ ਅਧਿਕਾਰੀ ਹੈ, ਜਿਸ ਦਾ ਫ਼ਰਜ਼ ਹੈ ਕਿ ਗੁਰਦੁਆਰਾ ਸਾਹਿਬ ਦੀ ਮਰਯਾਦਾ, ਸਾਫ਼-ਸਫ਼ਾਈ ਤੇ ਸੰਗਤ ਨਾਲ ਮੁਲਾਜ਼ਮਾਂ ਦੇ ਬੋਲਚਾਲ ਆਦਿ ਦਾ ਖ਼ਾਸ ਧਿਆਨ ਰੱਖੇ

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਸਤਿੰਦਰ ਸਿੰਘ, ਸ. ਕਰਨੈਲ ਸਿੰਘ ਨਾਭਾ, ਸ. ਭਗਵੰਤ ਸਿੰਘ ਧੰਗੇੜਾ, ਸ. ਗੁਰਦੀਪ ਸਿੰਘ ਕੰਗ, ਸ. ਰੇਸ਼ਮ ਸਿੰਘ, ਸ. ਰਤਨ ਸਿੰਘ, ਸ. ਹਰਵਿੰਦਰ ਸਿੰਘ, ਸ. ਗੁਰਬਖ਼ਸ਼ ਸਿੰਘ, ਸ. ਸੁਖਮਿੰਦਰ ਸਿੰਘ, ਸ. ਅਮਰਿੰਦਰ ਸਿੰਘ, ਸ. ਮੋਹਨ ਸਿੰਘ, ਸ. ਧਰਮਿੰਦਰ ਸਿੰਘ, ਸ. ਸੁਖਦੇਵ ਸਿੰਘ, ਸ. ਸੰਤੋਖ ਸਿੰਘ, ਸ. ਨਿਰਭੈਅ ਸਿੰਘ, ਸ. ਬਲਜੀਤ ਸਿੰਘ, ਸ. ਮਨਜੀਤ ਸਿੰਘ, ਸ. ਗੁਰਦੇਵ ਸਿੰਘ, ਸ. ਰਜਿੰਦਰ ਸਿੰਘ, ਸ. ਲਾਲ ਸਿੰਘ, ਸ. ਰਾਜਪਾਲ ਸਿੰਘ, ਸ. ਇਕਬਾਲ ਸਿੰਘ, ਸ. ਜਰਨੈਲ ਸਿੰਘ ਅਤੇ ਹੋਰ ਵੱਖ-ਵੱਖ ਗੁਰਦੁਆਰਾ ਸਾਹਿਬਾਨ ਦੇ ਮੈਨੇਜਰ ਵੀ ਮੌਜੂਦ ਸਨ। ੧੩ ਜੁਲਾਈ

# ਪਿੰਡ ਮਨੌਲੀ 'ਚ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਬੀਬੀ ਜਗੀਰ ਕੌਰ ਨੇ ਕੀਤੀ ਸਖ਼ਤ ਸ਼ਬਦਾਂ ਵਿਚ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਮੁਹਾਲੀ ਨੇੜਲੇ ਪਿੰਡ ਮਨੌਲੀ 'ਚ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਪਾਵਨ ਗੁਰਬਾਣੀ ਮਨੁੱਖਤਾ ਨੂੰ ਸਰਬ ਸਾਂਝੀਵਾਲਤਾ ਦਾ ਸੁਨੇਹਾ ਦਿੰਦੀ ਹੈ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਕੁਝ ਲੋਕਾਂ ਵੱਲੋਂ ਬਾਰ-ਬਾਰ ਗੁਰਬਾਣੀ ਦੀ ਬੇਅਦਬੀ ਕਰਕੇ ਪੰਜਾਬ ਦੇ ਸ਼ਾਂਤ ਮਾਹੌਲ ਨੂੰ ਖ਼ਰਾਬ ਕਰਨ ਦਾ ਯਤਨ ਕੀਤਾ ਜਾ ਰਿਹਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਇਸ ਮੰਦਭਾਗੀ ਘਟਨਾ ਨਾਲ ਸਿੱਖ ਹਿਰਦਿਆਂ ਨੂੰ ਗਹਿਰੀ ਠੇਸ ਪਹੁੰਚੀ ਹੈ। ਉਨ੍ਹਾਂ ਕਿਹਾ ਕਿ ਪਾਵਨ ਗੁਰਬਾਣੀ ਦੀ ਬੇਅਦਬੀ ਦੇ ਦੋਸ਼ੀਆਂ ਨੂੰ ਬਖਸ਼ਿਆ ਨਹੀਂ ਜਾਣਾ ਚਾਹੀਦਾ। ਸਰਕਾਰ ਨੂੰ ਤੁਰੰਤ ਕਾਰਵਾਈ ਕਰਦਿਆਂ ਦੋਸ਼ੀਆਂ ਨੂੰ ਗ੍ਰਿਫ਼ਤਾਰ ਕਰਕੇ ਉਨ੍ਹਾਂ ਤੋਂ ਸਖਤੀ ਨਾਲ ਪੁੱਛਗਿੱਛ ਕਰਨੀ ਚਾਹੀਦੀ ਹੈ, ਤਾਂ ਜੋ ਇਸ ਸਾਜ਼ਿਸ਼ ਪਿੱਛੇ ਕੰਮ ਕਰਦੇ ਲੋਕਾਂ ਦਾ ਪਤਾ ਲਗਾਇਆ ਜਾ ਸਕੇ। ਉਨ੍ਹਾਂ ਕਿਹਾ ਕਿ ਬਹੁਤੇ ਮਾਮਲਿਆਂ ਵਿਚ ਦੋਸ਼ੀਆਂ ਦੇ ਫੜੇ ਜਾਣ ਮਗਰੋਂ ਵੀ ਬਣਦੀ ਕਾਰਵਾਈ ਨਹੀਂ ਕੀਤੀ ਜਾਂਦੀ, ਜਿਸ ਨਾਲ ਦੋਸ਼ੀਆਂ ਦੇ ਹੌਂਸਲੇ ਵੱਧ ਰਹੇ ਹਨ। ੮ ਜੁਲਾਈ

# ਸ਼੍ਰੋਮਣੀ ਕਮੇਟੀ ਮਾਨਵਤਾ ਦੀ ਭਲਾਈ ਲਈ ਨਿਰੰਤਰ ਕਾਰਜਸ਼ੀਲ-ਬੀਬੀ ਜਗੀਰ ਕੌਰ

## ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵਿਖੇ ਗਾਇਨੀ ਅਤੇ ਬੱਚਾ ਵਾਰਡ ਦੇ ਨਵੇਂ ਬਲਾਕ ਦਾ ਰੱਖਿਆ ਨੀਂਹ ਪੱਥਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਹੇਠ ਚੱਲ ਰਹੇ ਸ੍ਰੀ ਗੁਰੂ ਰਾਮਦਾਸ ਇੰਸਟੀਚਿਊਟ ਆਫ ਮੈਡੀਕਲ ਸਾਇੰਸਜ਼ ਐਂਡ ਰੀਸਰਚ ਵੱਲ੍ਹਾ ਵਿਖੇ ਗਾਇਨੀ ਅਤੇ ਬੱਚਾ ਵਾਰਡ ਦੇ ਨਵੇਂ ਬਲਾਕ ਦਾ ਨੀਂਹ ਪੱਥਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਰੱਖਿਆ ਗਿਆ। ਇਸ ਮੌਕੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਜਿਥੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਅਤੇ ਵਿਦਿਅਕ ਖੇਤਰ ਵਿਚ ਕਾਰਜ ਕੀਤੇ ਜਾ ਰਹੇ ਹਨ, ਉਥੇ ਹੀ ਮਾਨਵਤਾ ਦੀ ਭਲਾਈ ਲਈ ਸਿਹਤ ਸੇਵਾਵਾਂ ਵੀ ਨਿਭਾਈਆਂ ਜਾ ਰਹੀਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠ ਸ੍ਰੀ ਗੁਰੂ ਰਾਮਦਾਸ ਮੈਡੀਕਲ ਸੰਸਥਾ ਦੇਸ਼ ਦੀਆਂ ਮੋਹਰੀ ਸੰਸਥਾਵਾਂ ਵਿਚ ਸ਼ਾਮਲ ਹੈ ਅਤੇ ਸਿੱਖ ਸੰਸਥਾ ਲੋੜ ਅਨੁਸਾਰ ਇਸ ਦੇ ਵਿਸਥਾਰ ਲਈ ਲਗਾਤਾਰ ਕਾਰਜਸ਼ੀਲ ਹੈ। ਇਸੇ ਤਹਿਤ ਹੀ ਗਾਇਨੀ ਵਾਰਡ ਦੇ ਨਵੇਂ ਬਲਾਕ ਦੀ ਸਥਾਪਨਾ ਕੀਤੀ ਜਾ ਰਹੀ ਹੈ। ਉਨ੍ਹਾਂ ਦੱਸਿਆ ਕਿ ਇਸ ਵਾਰਡ 'ਤੇ ਅੰਦਾਜ਼ਨ ੪ ਕਰੋੜ ਰੁਪਏ ਦਾ ਖਰਚਾ ਆਵੇਗਾ ਅਤੇ ਇਥੇ ਬਿਹਤਰ ਸਹੂਲਤਾਂ ਨਾਲ ਇਲਾਜ ਕੀਤਾ ਜਾਵੇਗਾ। ਇਸ ਤਿੰਨ ਮੰਜ਼ਲਾ ਵਾਰਡ ਵਿਚ ੭ ਲੈਕਚਰ ਹਾਲ, ਰੀਹੈਬਿਲਟੇਸ਼ਨ ਵਿਭਾਗ, ਟਰੀਟਮੈਂਟ ਰੂਮ, ਡਾਕਟਰਾਂ ਦੇ ਕਮਰੇ, ੧੦ ਬੈੱਡਾਂ ਵਾਲਾ ਆਈਸੀਯੂ, ੧੨ ਪ੍ਰਾਈਵੇਟ ਕਮਰੇ, ੨ ਵਾਰਡ ਅਤੇ ੨ ਲੈਬਾਂ ਦਾ ਪ੍ਰਬੰਧ ਹੋਵੇਗਾ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਹਸਪਤਾਲ ਵੱਲੋਂ ਹਮੇਸ਼ਾ ਹੀ ਲੋੜਵੰਦਾਂ ਦੀ ਮੱਦਦ ਲਈ ਕਾਰਜ ਕੀਤੇ ਜਾਂਦੇ ਹਨ। ਮੁਫ਼ਤ ਜਣੇਪਾ, ਸਸਤੇ ਟੈਸਟ ਅਤੇ ਘੱਟ ਖ਼ਰਚਿਆਂ 'ਤੇ ਮਰੀਜ਼ਾਂ ਦਾ ਇਲਾਜ ਕੀਤਾ ਜਾਂਦਾ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਦਾ ਮੰਤਵ ਪ੍ਰਮੁੱਖ ਤੌਰ 'ਤੇ ਮਾਨਵ ਭਲਾਈ ਹੈ। ਉਨ੍ਹਾਂ

ਕਿਹਾ ਕਿ ਬੀਤੇ ਸਮੇਂ ਵਿਚ ਕੋਰੋਨਾ ਮਹਾਂਮਾਰੀ ਦੌਰਾਨ ਸ੍ਰੀ ਗੁਰੂ ਰਾਮਦਾਸ ਮੈਡੀਕਲ ਸੰਸਥਾ ਵੱਲੋਂ ਲੋਕਾਂ ਨੂੰ ਵੱਖ-ਵੱਖ ਤਰ੍ਹਾਂ ਦੇ ਸੇਵਾਵਾਂ ਦਿੱਤੀਆਂ ਗਈਆਂ ਹਨ। ਮੁਫ਼ਤ ਕੋਰੋਨਾ ਟੀਕਾਕਰਨ ਲਗਾਤਾਰ ਜਾਰੀ ਹੈ, ਜਿਸ ਤਹਿਤ ਸ੍ਰੀ ਗੁਰੂ ਰਾਮਦਾਸ ਹਸਪਤਾਲ ਦੇ ਨਾਲ-ਨਾਲ ਵੱਖ-ਵੱਖ ਗੁਰਦੁਆਰਾ ਸਾਹਿਬਾਨ ਵਿਚ ਕੈਂਪ ਲਗਾਏ ਗਏ ਹਨ। ਇਸ ਦੇ ਨਾਲ ਹੀ ਕੋਰੋਨਾ ਕੇਅਰ ਕੇਂਦਰ ਖੋਲ੍ਹ ਕੇ ਵੀ ਮਰੀਜ਼ਾਂ ਦਾ ਇਲਾਜ਼ ਕੀਤਾ ਗਿਆ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਆਪਣੀਆਂ ਸਿਹਤ ਸੰਸਥਾਵਾਂ ਰਾਹੀਂ ਮਾਨਵ ਭਲਾਈ ਲਈ ਲਗਾਤਾਰ ਕਾਰਜਸ਼ੀਲ ਹੈ ਅਤੇ ਭਵਿੱਖ ਵਿਚ ਵੀ ਰਹੇਗੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰੀਕ ਸਿੰਘ ਵਿਛੋਆ, ਸ. ਜੋਧ ਸਿੰਘ ਸਮਰਾ, ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਦੇ ਵੀਸੀ ਡਾ. ਦਲਜੀਤ ਸਿੰਘ, ਡਾਇਰੈਕਟਰ ਪ੍ਰਿੰਸੀਪਲ ਡਾ. ਮਨਜੀਤ ਸਿੰਘ ਉੱਪਲ, ਡੀਨ ਡਾ. ਏ.ਪੀ. ਸਿੰਘ, ਡੀਨ ਅਕੈਡਮਿਕ ਡਾ. ਸ਼ੌਕੀਨ ਸਿੰਘ, ਡਾ. ਪੰਕਜ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਓਐਸਡੀ ਡਾ. ਸੁਖਬੀਰ ਸਿੰਘ, ਡਾ. ਅਮਰੀਕ ਸਿੰਘ ਲਤੀਫਪੁਰ ਤੇ ਹੋਰ ਮੌਜੂਦ ਸਨ।

੧੬ ਜੁਲਾਈ

# ਬੇਅਦਬੀ ਮਾਮਲੇ ਵਿਚ ਪੇਸ਼ ਕੀਤੇ ਚਲਾਨ ਵਿਚੋਂ ਅਖੌਤੀ ਸੌਦਾ ਸਾਧ ਦਾ ਨਾਮ ਬਾਹਰ ਕਰਨ ਦੀ ਸ਼੍ਰੋਮਣੀ ਕਮੇਟੀ ਨੇ ਸ਼ਖ਼ਤ ਸ਼ਬਦਾਂ ਵਿਚ ਕੀਤੀ ਨਿੰਦਾ

## ਪੰਜਾਬ ਸਰਕਾਰ ਸੌਦਾ ਸਾਧ ਨੂੰ ਬਚਾ ਕੇ ਆਪਣਾ ਰਾਜਸੀ ਮਨੋਰਥ ਹੱਲ ਕਰਨਾ ਚਾਹੁੰਦੀ ਹੈ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਪੰਜਾਬ ਸਰਕਾਰ ਵੱਲੋਂ ਬਣਾਈ ਗਈ ਸਿੱਟ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਮਾਮਲੇ ਵਿਚ ਦਰਜ ੧੨੮ ਨੰਬਰ ਐਫ ਆਈ ਆਰ ਦੇ ਪੇਸ਼ ਕੀਤੇ ਚਲਾਨ ਵਿਚੋਂ ਅਖੌਤੀ ਸੌਦਾ ਸਾਧ ਗੁਰਮੀਤ ਰਾਮ ਰਹੀਮ ਦਾ ਨਾਮ ਬਾਹਰ ਕਰਨ ਦੀ ਸ਼੍ਰੋਮਣੀ ਕਮੇਟੀ ਨੇ ਸ਼ਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਪੰਜਾਬ ਸਰਕਾਰ ਸੌਦਾ ਸਾਧ ਨੂੰ ਬਚਾ ਕੇ ਆਪਣਾ ਰਾਜਸੀ ਮਨੋਰਥ ਸਿੱਧ ਕਰਨਾ ਕਰਨਾ ਚਾਹੁੰਦੀ ਹੈ ਅਤੇ ੨੦੨੨ ਦੀਆਂ ਚੋਣਾ ਵਿਚ ਉਸ ਦੀ ਹਮਦਰਦੀ ਲੈਣਾ ਚਾਹੁੰਦੀ ਹੈ। ਉਨ੍ਹਾਂ ਕਿਹਾ ਕਿ ਕੇਸ ਵਿਚ ਨਾਮਜਦ ਡੇਰਾ ਪ੍ਰੇਮੀ ਇਹ ਗੱਲ ਆਖ ਰਹੇ ਹਨ ਕਿ ਉਨ੍ਹਾਂ ਨੇ ਪਿਤਾ ਜੀ (ਭਾਵ ਰਾਮ ਰਹੀਮ) ਦੇ ਕਹਿਣ 'ਤੇ ਅਜਿਹਾ ਕੀਤਾ ਸੀ, ਪਰ ਦੁੱਖ ਦੀ ਗਲ ਹੈ ਕਿ ਅੱਜ ਸੌਦਾ ਸਾਧ ਨੂੰ ਬਚਾਉਣ ਦੀ ਕੋਸ਼ਿਸ ਹੋ ਰਹੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਇਸ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਸੌਦਾ ਸਾਧ ਦਾ ਨਾਮ ਮੁੜ ਕੇਸ ਵਿਚ ਸ਼ਾਮਲ ਕਰਨ ਦੀ ਮੰਗ ਕੀਤੀ। ਉਨ੍ਹਾਂ ਕਿਹਾ ਕਿ ਜੇਕਰ ਅਜਿਹਾ ਨਾ ਹੋਇਆ ਤਾਂ ਪੰਥ ਨੂੰ ਸਖ਼ਤ ਫੈਸਲਾ ਲੈਣ ਲਈ ਮਜਬੂਰ ਹੋਣਾ ਪਵੇਗਾ। ੧੪ ਜੁਲਾਈ

# ਬੀਬੀ ਜਗੀਰ ਕੌਰ ਨੇ ਮੈਡੀਕਲ ਖੇਤਰ ਦੇ ਵਿਦਿਆਰਥੀਆਂ ਲਈ ਜਾਰੀ ਕੀਤੀਆਂ ਦੋ ਅਹਿਮ ਪੁਸਤਕਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਮੈਡੀਕਲ

ਦੀ ਪੜ੍ਹਾਈ ਕਰ ਰਹੇ ਵਿਦਿਆਰਥੀਆਂ ਅਤੇ ਖੋਜਾਰਥੀਆਂ ਲਈ ਦੋ ਅਹਿਮ ਪੁਸਤਕਾਂ ਜਾਰੀ ਕੀਤੀਆਂ ਗਈਆਂ। ਇਨ੍ਹਾਂ ਪੁਸਤਕਾਂ ਵਿਚ 'ਉਪਥੈਲ ਨੈਕਸਟ' ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਦੇ ਡੀਨ ਅਕੈਡਮਿਕ ਅਤੇ ਅੱਖਾਂ ਦੇ ਮਾਹਿਰ ਡਾ. ਸ਼ੌਕੀਨ ਸਿੰਘ ਤੇ ਡਾ. ਮਨੀਸ਼ ਛਾਬੜਾ ਵੱਲੋਂ ਲਿਖੀ ਗਈ ਹੈ, ਜਦਕਿ ਪੁਸਤਕ 'ਬਾਇਓਕਮਿਸਟਰੀ' ਡਾ. ਨਮਰਤਾ ਛਾਬੜਾ ਅਤੇ ਡਾ. ਸਾਹਿਬਾ ਕੁਕਰੇਜਾ ਨੇ ਸੰਪਾਦਤ ਕੀਤੀ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪੁਸਤਕਾਂ ਜਾਰੀ ਕਰਨ ਮੌਕੇ ਪੁਸਤਕਾਂ ਦੇ ਲੇਖਕਾਂ ਅਤੇ ਸੰਪਾਦਕਾਂ ਨੂੰ ਵਧਾਈ ਦਿੰਦਿਆਂ ਕਿਹਾ ਕਿ ਇਹ ਇਕ ਬਹੁਤ ਹੀ ਜ਼ੁੰਮੇਵਾਰੀ ਵਾਲਾ ਕਾਰਜ ਹੈ ਅਤੇ ਆਸ ਹੈ ਕਿ ਇਸ ਤੋਂ ਵਿਦਿਆਰਥੀਆਂ ਭਰਪੂਰ ਲਾਹਾ ਲੈਣਗੇ। ਉਨ੍ਹਾਂ ਕਿਹਾ ਕਿ ਇਹ ਖੁਸ਼ੀ ਦੀ ਗੱਲ ਹੈ ਕਿ ਸ੍ਰੀ ਗੁਰੂ ਰਾਮਦਾਸ ਮੈਡੀਕਲ ਸੰਸਥਾ ਦੇ ਮਾਹਿਰ ਡਾਕਟਰਾਂ ਵੱਲੋਂ ਮੈਡੀਕਲ ਸਾਹਿਤ ਦੀ ਰਚਨਾ ਕੀਤੀ ਗਈ ਹੈ।

ਇਸ ਮੌਕੇ ਪੁਸਤਕ ਉਪਥੈਲ ਨੈਕਸਟ ਦੇ ਲੇਖਕ ਡਾ. ਸ਼ੌਕੀਨ ਸਿੰਘ ਨੇ ਦੱਸਿਆ ਕਿ ਇਹ ਪੁਸਤਕ ਐਮਬੀਬੀਐਸ ਦੇ ਵਿਦਿਆਰਥੀਆਂ, ਪੋਸਟ ਗ੍ਰੈਜੂਏਟ ਲਈ ਟੈਸਟ ਦੀ ਤਿਆਰੀ ਅਤੇ ਅੱਖਾਂ ਦੇ ਮਰੀਜ਼ਾਂ ਦੀ ਚੰਗੀ ਦੇਖਭਾਲ ਨੂੰ ਮੁੱਖ ਰੱਖਕੇ ਤਿਆਰ ਕੀਤੀ ਗਈ ਹੈ। ਇਸ ਵਿਚ ਅੱਖਾਂ ਨਾਲ ਸਬੰਧਤ ਆਮ ਸਾਹਿਤ, ਮਰੀਜ਼ਾਂ ਨੂੰ ਚੈੱਕਅੱਪ ਕਰਨ ਦੀ ਵਿਧੀ, ਵੱਖ-ਵੱਖ ਤਰ੍ਹਾਂ ਦੇ ਸਵਾਲ-ਜਵਾਬ ਅਤੇ ਅੱਖਾਂ ਦੀ ਬਿਮਾਰੀਆਂ ਨੂੰ ਦਰਸਾਉਂਦੀਆਂ ਮਰੀਜ਼ਾਂ ਦੀਆਂ ਚਾਰ ਸੌ ਦੇ ਕਰੀਬ ਫੋਟੋਆਂ ਦਰਜ ਹਨ। ਇਸ ਮੌਕੇ ਡਾ. ਸ਼ੌਕੀਨ ਸਿੰਘ ਅਤੇ ਡਾ. ਨਮਰਤਾ ਛਾਬੜਾ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦਾ ਪੁਸਤਕਾਂ ਜਾਰੀ ਕਰਨ ਲਈ ਧੰਨਵਾਦ ਕੀਤਾ। ਇਸੇ ਦੌਰਾਨ ਪੀਜੀਆਈ ਦੇ ਡਾਇਰੈਕਟਰ ਡਾ. ਜਗਤ ਰਾਮ ਨੇ ਆਨਲਾਈਨ ਜੁੜ ਕੇ ਪੁਸਤਕਾਂ ਦੇ ਰਚੇਤਾ ਡਾ. ਸ਼ੌਕੀਨ ਸਿੰਘ, ਡਾ. ਮਨੀਸ਼ ਛਾਬੜਾ, ਡਾ. ਨਮਰਤਾ ਛਾਬੜਾ ਅਤੇ ਡਾ. ਸਾਹਿਬਾ ਕੁਕਰੇਜਾ ਨੂੰ ਮੁਬਾਰਕਬਾਦ ਦਿੱਤੀ। ਉਨ੍ਹਾਂ ਨੇ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵੱਲੋਂ ਨਿਭਾਈਆਂ ਜਾ ਰਹੀਆਂ ਸੇਵਾਵਾਂ ਦੀ ਵੀ ਸ਼ਲਾਘਾ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰੀਕ ਸਿੰਘ ਵਿਛੋਆ, ਸ. ਜੋਧ ਸਿੰਘ ਸਮਰਾ, ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਦੇ ਵੀਸੀ ਡਾ. ਦਲਜੀਤ ਸਿੰਘ, ਡਾਇਰੈਕਟਰ ਪ੍ਰਿੰਸੀਪਲ ਡਾ. ਮਨਜੀਤ ਸਿੰਘ ਉੱਪਲ, ਡੀਨ ਡਾ. ਏ.ਪੀ. ਸਿੰਘ, ਡਾ. ਸ਼ੌਕੀਨ ਸਿੰਘ, ਡਾ. ਪੰਕਜ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਓਐਸਡੀ ਡਾ. ਸੁਖਬੀਰ ਸਿੰਘ, ਡਾ. ਅਮਰੀਕ ਸਿੰਘ ਲਤੀਫਪੁਰ ਤੇ ਹੋਰ ਮੌਜੂਦ ਸਨ। ੧੯ ਜੁਲਾਈ

# ਇਤਿਹਾਸ ਤੇ ਵਿਰਾਸਤ ਨਾਲ ਸਬੰਧਤ ਹੋਣ 'ਤੇ ਇਮਾਰਤ ਨੂੰ ਰੱਖਿਆ ਜਾਵੇਗਾ ਸੁਰੱਖਿਅਤ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ੍ਰੀ ਦਰਬਾਰ ਸਾਹਿਬ ਵਿਖੇ ਸ੍ਰੀ ਅਕਾਲ ਤਖ਼ਤ ਸਾਹਿਬ ਸਕੱਤਰੇਤ ਨੇੜੇ ਚੱਲ ਰਹੀ ਜੋੜਾ ਘਰ ਦੇ ਨਿਰਮਾਣ ਦੀ ਸੇਵਾ ਦੌਰਾਨ ਖੁਦਾਈ ਕਰਦਿਆਂ ਸਾਹਮਣੇ ਆਏ ਇਮਾਰਤ ਦੇ ਪੁਰਾਣੇ ਢਾਂਚੇ ਬਾਰੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਜੇਕਰ ਇਹ ਇਮਾਰਤੀ ਢਾਂਚਾ ਇਤਿਹਾਸ ਅਤੇ ਵਿਰਾਸਤ ਨਾਲ ਸਬੰਧਤ ਹੋਇਆ ਤਾਂ ਇਸ ਨੂੰ ਜਰੂਰ ਸੁਰੱਖਿਅਤ ਰੱਖਿਆ ਜਾਵੇਗਾ। ਉਨ੍ਹਾਂ ਕਿਹਾ ਕਿ ਬੀਤੇ ਦਿਨ ਖੁਦਾਈ ਕਰਦਿਆਂ ਪੁਰਾਤਨ ਦਿੱਖ ਵਾਲੇ ਕੁਝ ਕਮਰੇ ਸਾਹਮਣੇ ਆਏ ਹਨ, ਜੋ ਨਿੱਕੀ ਇੱਟ ਦੇ ਬਣੇ ਹੋਏ ਹਨ। ਉਨ੍ਹਾਂ ਕਿਹਾ ਕਿ ਇਸ ਦੀ ਪੁਰਾਤਨਤਾ ਅਤੇ ਇਤਿਹਾਸਕਤਾ ਸਬੰਧੀ ਮਾਹਿਰਾਂ ਦੀ ਰਾਇ ਲਈ ਜਾ ਰਹੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਸ ਬਾਰੇ ਗੁਰੂ ਨਾਨਕ ਦੇਵ ਯੂਨੀਵਰਸਿਟੀ ਤੋਂ

ਮਾਹਿਰਾਂ ਨਾਲ ਗੱਲਬਾਤ ਕੀਤੀ ਗਈ ਹੈ ਅਤੇ ਹੋਰ ਮਾਹਿਰਾਂ ਅਤੇ ਇਤਿਹਾਸਕਾਰਾਂ ਦੀਆਂ ਵੀ ਸੇਵਾਵਾਂ ਲਈਆਂ ਜਾ ਰਹੀਆਂ ਹਨ। ਇਸ ਦੇ ਨਾਲ ਹੀ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਨੂੰ ਪੁਰਾਤਤਵ ਵਿਭਾਗ ਰਾਹੀਂ ਪਤਾ ਲਗਾਉਣ ਲਈ ਵੀ ਕਿਹਾ ਗਿਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਕਾਰਸੇਵਾ ਦੌਰਾਨ ਸਾਹਮਣੇ ਆਈ ਇਮਾਰਤ ਦੇ ਢਾਂਚੇ ਬਾਰੇ ਕੁਝ ਲੋਕ ਜਾਣਬੁਝ ਕੇ ਮੁੱਦਾ ਬਣਾ ਰਹੇ ਹਨ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਲਈ ਪੁੱਜਦੀਆਂ ਸੰਗਤਾਂ ਲਈ ਸੇਵਾਵਾਂ ਕਰ ਰਹੀ ਹੈ। ਸਮੇਂ ਦੀ ਲੋੜ ਅਨੁਸਾਰ ਸੰਗਤਾਂ ਦੀ ਸਹੂਲਤ ਲਈ ਕਾਰਜ ਕਰਨੇ ਸ਼੍ਰੋਮਣੀ ਕਮੇਟੀ ਦਾ ਫ਼ਰਜ਼ ਹੈ। ਇਸੇ ਤਹਿਤ ਹੀ ਇਸ ਜੋੜਾ ਘਰ ਦਾ ਵੀ ਨਿਰਮਾਣ ਕੀਤਾ ਜਾ ਰਿਹਾ ਹੈ ਅਤੇ ਜੇਕਰ ਕਾਰਸੇਵਾ ਦੌਰਾਨ ਕੋਈ ਪੁਰਾਣੀ ਇਮਾਰਤ ਦਿਖਾਈ ਦਿੱਤੀ ਹੈ ਤਾਂ ਇਸ ਦਾ ਮੰਤਵ ਹਰਗਿਜ ਇਹ ਨਹੀਂ ਹੈ ਕਿ ਉਸ ਨੂੰ ਢਾਹ ਦਿੱਤਾ ਜਾਵੇਗਾ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਗੁੰਮਰਾਹਕੁੰਨ ਪ੍ਰਚਾਰ ਤੋਂ ਸੁਚੇਤ ਰਹਿਣ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰੀਕ ਸਿੰਘ ਵਿਛੋਆ, ਸ. ਜੋਧ ਸਿੰਘ ਸਮਰਾ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਓਐਸਡੀ ਡਾ. ਸੁਖਬੀਰ ਸਿੰਘ, ਡਾ. ਅਮਰੀਕ ਸਿੰਘ ਲਤੀਫਪੁਰ ਤੇ ਹੋਰ ਮੌਜੂਦ ਸਨ। ੧੯ ਜੁਲਾਈ

# 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਬੱਚਿਆਂ ਦੇ ਕਵੀਸ਼ਰੀ ਮੁਕਾਬਲੇ ਕਰਵਾਏ

## ਬੀਬੀ ਜਗੀਰ ਕੌਰ ਨੇ ਜੇਤੂ ਬੱਚਿਆਂ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਬੱਚਿਆਂ ਦੇ ਕਵੀਸ਼ਰੀ ਮੁਕਾਬਲੇ ਕਰਵਾਏ ਗਏ। ਮਾਝਾ ਜੋਨ ਦੇ ਬੱਚਿਆਂ ਦੇ ਇਨ੍ਹਾਂ ਦੋ ਦਿਨਾਂ ਮੁਕਾਬਲਿਆਂ ਵਿਚ ਅੰਮ੍ਰਿਤਸਰ, ਗੁਰਦਾਸਪੁਰ, ਤਰਨ ਤਾਰਨ, ਕਪੂਰਥਲਾ ਤੇ ਫਿਰੋਜ਼ਪੁਰ ਜ਼ਿਲ੍ਹਿਆਂ ਦੀਆਂ ੨੮ ਟੀਮਾਂ ਨੇ ਕਵੀਸ਼ਰੀ ਦੁਆਰਾ ਨੌਵੇਂ ਪਾਤਸ਼ਾਹ ਜੀ ਦਾ ਜੀਵਨ ਇਤਿਹਾਸ ਪੇਸ਼ ਕੀਤਾ। ਸਮਾਪਤੀ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਵਿਸ਼ੇਸ਼ ਤੌਰ 'ਤੇ ਸ਼ਮੂਲੀਅਤ ਕੀਤੀ ਅਤੇ ਜੇਤੂ ਟੀਮਾਂ ਨੂੰ ਸਨਮਾਨਿਤ ਕੀਤਾ। ਇਸ ਮੌਕੇ ਬੀਬੀ ਜਗੀਰ ਕੌਰ ਨੇ ਕਵੀਸ਼ਰੀ ਮੁਕਾਬਲਿਆਂ ਵਿਚ ਭਾਗ ਲੈਣ ਆਏ ਬੱਚਿਆਂ ਨੂੰ ਸੰਬੋਧਨ ਹੁੰਦਿਆਂ ਕਿਹਾ ਕਿ ਸਿੱਖ ਧਰਮ ਇਤਿਹਾਸ ਬਾਰੇ ਇਸੇ ਤਰ੍ਹਾਂ ਕਵੀਸ਼ਰੀ ਕਲਾ ਰਾਹੀਂ ਪ੍ਰਚਾਰ ਕਰਦੇ ਰਹਿਣ ਅਤੇ ਹੋਰਨਾਂ ਬੱਚਿਆਂ ਨੂੰ ਵੀ ਪ੍ਰੇਰਿਤ ਕਰਨ। ਉਨ੍ਹਾਂ ਐਲਾਨ ਕੀਤਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਨ੍ਹਾਂ ਜੋਨਲ ਮੁਕਾਬਲਿਆਂ ਮਗਰੋਂ ਪੰਜਾਬ ਪੱਧਰੀ ਮੁਕਾਬਲੇ ਵਿਚ ਪਹਿਲੇ ਸਥਾਨ 'ਤੇ ਰਹਿਣ ਵਾਲੀਆਂ ਟੀਮਾਂ ਨੂੰ ੨੧ ਹਜ਼ਾਰ ਰੁਪਏ, ਦੂਸਰੇ ਸਥਾਨ 'ਤੇ ਆਉਣ ਵਾਲਿਆਂ ਨੂੰ ੧੫ ਹਜ਼ਾਰ ਰੁਪਏ ਅਤੇ ਤੀਜਾ ਸਥਾਨ ਗ੍ਰਹਿਣ ਕਰਨ ਵਾਲਿਆਂ ਨੂੰ ੧੧ ਹਜ਼ਾਰ ਰੁਪਏ ਦਿੱਤੇ ਜਾਣਗੇ। ਇਸ ਤੋਂ ਇਲਾਵਾ ਭਾਗ ਲੈਣ ਵਾਲਿਆਂ ਬੱਚਿਆਂ ਨੂੰ ਵੀ ੫੦੦-੫੦੦ ਰੁਪਏ ਹੌਸਲਾ ਅਫ਼ਜਾਈ ਵਜੋਂ ਦਿੱਤੇ ਜਾਣਗੇ। ਬੀਬੀ ਜਗੀਰ ਕੌਰ ਨੇ ਬੱਚਿਆਂ, ਮਾਪਿਆਂ ਅਤੇ ਤਿਆਰੀ ਕਰਵਾਉਣ ਵਾਲੇ ਕਵੀਸ਼ਰਾਂ ਨੂੰ ਵਧਾਈ ਦਿੰਦਿਆਂ ਇਸੇ ਤਰ੍ਹਾਂ ਸਿੱਖੀ ਪ੍ਰਚਾਰ ਲਈ ਕਾਰਜ ਕਰਦੇ ਰਹਿਣ ਦੀ ਪ੍ਰੇਰਣਾ ਕੀਤੀ।

ਧਰਮ ਪ੍ਰਚਾਰ ਕਮੇਟੀ ਵੱਲੋਂ ਕਰਵਾਏ ਗਏ ਬੱਚਿਆਂ ਦੇ ਇਨ੍ਹਾਂ ਕਵੀਸ਼ਰੀ ਮੁਕਾਬਲਿਆਂ ਵਿੱਚੋਂ

ਪਹਿਲੇ ਸਥਾਨ ਗੁਰਦਾਸਪੁਰ ਜ਼ਿਲ੍ਹੇ ਦੇ ਪ੍ਰਦੀਪ ਕੌਰ, ਰਮਨਪ੍ਰੀਤ ਕੌਰ ਤੇ ਗੁਰਸ਼ਰਨ ਕੌਰ ਦਾ ਜਥਾ ਰਿਹਾ। ਅੰਮ੍ਰਿਤਸਰ ਜ਼ਿਲ੍ਹੇ ਦੇ ਅਰਸ਼ਦੀਪ ਸਿੰਘ, ਜੈਪਾਲ ਸਿੰਘ ਤੇ ਦੀਪਕ ਸਿੰਘ ਨੇ ਦੂਜਾ ਅਤੇ ਡੇਰਾ ਬਾਬਾ ਨਾਨਕ ਦੀਆਂ ਬੱਚੀਆਂ ਗੁਰਸ਼ਰਨ ਕੌਰ, ਜਸਕੀਰਤ ਕੌਰ ਤੇ ਸਿਮਰਨਪ੍ਰੀਤ ਕੌਰ ਨੇ ਤੀਜਾ ਸਥਾਨ ਪ੍ਰਾਪਤ ਕੀਤਾ।

ਕਵੀਸ਼ਰੀ ਮੁਕਾਬਲਿਆਂ ਮੌਕੇ ਬੱਚਿਆਂ ਦੀ ਹੌਸਲਾ ਅਫ਼ਜਾਈ ਕਰਨ ਲਈ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਸੁਰਜੀਤ ਸਿੰਘ ਤੁਗਲਵਾਲ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਪਲਵਿੰਦਰ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਇੰਚਾਰਜ ਸ. ਕਰਤਾਰ ਸਿੰਘ, ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ, ਭਾਈ ਜਗਦੇਵ ਸਿੰਘ, ਭਾਈ ਸਰਬਜੀਤ ਸਿੰਘ ਢੋਟੀਆ, ਪ੍ਰਚਾਰਕ ਭਾਈ ਅਮਰ ਸਿੰਘ, ਭਾਈ ਮਲਕੀਤ ਸਿੰਘ, ਕਵੀਸ਼ਰ ਭਾਈ ਗੁਰਿੰਦਰਪਾਲ ਸਿੰਘ ਬੈਂਕਾ, ਭਾਈ ਜੋਗਾ ਸਿੰਘ ਭਾਗੋਵਾਲ, ਭਾਈ ਸੁੱਚਾ ਸਿੰਘ ਆਦਿ ਨੇ ਸ਼ਮੂਲੀਅਤ ਕੀਤੀ। ੨੩ ਜੁਲਾਈ

# ਕਾਨ੍ਹਪੁਰ ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਮਿਲਣ ਸਖ਼ਤ ਸਜ਼ਾਵਾਂ- ਬੀਬੀ ਜਗੀਰ ਕੌਰ

## ਫਾਈਲਾਂ ਮੁੜ ਖੋਲ੍ਹਣ ਮਗਰੋਂ ਸਬੂਤ ਇਕੱਠੇ ਕਰਨ ਦਾ ਕੀਤਾ ਸਵਾਗਤ

ਅੰਮ੍ਰਿਤਸਰ- ਨਵੰਬਰ ੧੯੮੪ ਵਿਚ ਕਾਨ੍ਹਪੁਰ ਵਿਖੇ ਕੀਤੇ ਗਏ ਸਿੱਖ ਕਤਲੇਆਮ ਦੇ ਕੇਸਾਂ ਨਾਲ ਸਬੰਧਤ ਸਿੱਟ ਵੱਲੋਂ ਸਬੂਤ ਇਕੱਠੇ ਕਰਕੇ ਕਾਰਵਾਈ ਅੱਗੇ ਤੋਰਨ ਦਾ ਸਵਾਗਤ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਿੱਖਾਂ ਦਾ ਕਤਲੇਆਮ ਕਰਨ ਵਾਲੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦੇਣ ਦੀ ਮੰਗ ਕੀਤੀ ਹੈ। ਬੀਬੀ ਜਗੀਰ ਕੌਰ ਨੇ ਆਖਿਆ ਕਿ ਨਵੰਬਰ ੧੯੮੪ ਵਿਚ ਦਿੱਲੀ, ਕਾਨ੍ਹਪੁਰ, ਬੋਕਾਰੋ ਸਮੇਤ ਹੋਰਨਾਂ ਸ਼ਹਿਰਾਂ ਵਿਚ ਨਿਰਦੋਸ਼ ਸਿੱਖਾਂ ਦਾ ਕਤਲੇਆਮ ਕੀਤਾ ਗਿਆ ਸੀ, ਪਰੰਤੂ ਦੁੱਖ ਦੀ ਗੱਲ ਹੈ ਕਿ ਲੰਮਾ ਸਮਾਂ ਬੀਤ ਜਾਣ ਬਾਅਦ ਵੀ ਦੋਸ਼ੀਆਂ ਨੂੰ ਸਜ਼ਾਵਾਂ ਨਹੀਂ ਦਿੱਤੀਆਂ ਗਈਆਂ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਸਜ਼ਾਵਾਂ ਦਵਾਉਣ ਲਈ ਲਗਾਤਾਰ ਪੈਰਵਾਈ ਕੀਤੀ ਹੈ, ਪਰੰਤੂ ਕਾਂਗਰਸ ਦੀ ਪੁਸ਼ਤਪਨਾਹੀ ਨਾਲ ਦੋਸ਼ੀ ਬਚਦੇ ਰਹੇ ਹਨ। ਇਥੋਂ ਤੱਕ ਕਿ ਦਿੱਲੀ ਸਿੱਖ ਕਤਲੇਆਮ ਦੇ ਦੋਸ਼ੀ ਸੱਜਣ ਕੁਮਾਰ, ਜਗਦੀਸ਼ ਟਾਈਟਲਰ ਤੇ ਕਮਲ ਨਾਥ ਵਰਗਿਆਂ ਨੂੰ ਕਾਂਗਰਸ ਨੇ ਰਾਜਸੀ ਅਹੁਦੇ ਦੇ ਕੇ ਨਿਵਾਜਿਆ। ਇਸ ਨਾਲ ਸਿੱਖਾਂ ਦੇ ਜ਼ਖ਼ਮ ਕੁਰੇਦੇ ਜਾਂਦੇ ਰਹੇ। ਭਾਵੇਂ ਕਿ ਕੁਝ ਦੋਸ਼ੀਆਂ ਨੂੰ ਸਜ਼ਾਵਾਂ ਮਿਲਣ ਨਾਲ ਆਸ ਬੱਝੀ ਹੈ, ਪਰ ੩੭ ਸਾਲ ਬੀਤਣ ਬਾਅਦ ਵੀ ਅਜੇ ਤੱਕ ਸਾਰੇ ਦੋਸ਼ੀ ਸਲਾਖਾਂ ਪਿੱਛੇ ਨਹੀਂ ਜਾ ਸਕੇ। ਹੁਣ ਜਦੋਂ ਇਕ ਵਾਰ ਫਿਰ ਕਾਨ੍ਹਪੁਰ ਸਿੱਖ ਕਤਲੇਆਮ ਦੇ ਦੋਸ਼ੀਆਂ ਵਿਰੁੱਧ ਕਾਰਵਾਈ ਅੱਗੇ ਤੁਰੀ ਹੈ ਤਾਂ ਅਸੀਂ ਆਸ ਕਰਦੇ ਹਾਂ ਕਿ ਜਲਦ ਹੀ ਇਸ ਦੇ ਦੋਸ਼ੀਆਂ ਨੂੰ ਸਜ਼ਾਵਾਂ ਮਿਲਣਗੀਆਂ।

**ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ. ਨਵਜੋਤ ਸਿੰਘ ਸਿੱਧੂ ਵੱਲੋਂ ਸ਼ਕਤੀ ਪ੍ਰਦਰਸ਼ਨ ਸਿੱਖ ਮਰਯਾਦਾ ਦੀ ਉਲੰਘਣਾ:** ਇਸੇ ਦੌਰਾਨ ਬੀਬੀ ਜਗੀਰ ਕੌਰ ਨੇ ਬੀਤੇ ਦਿਨੀ ਸੱਚਖੰਡ ਸ੍ਰੀ

ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਪੰਜਾਬ ਕਾਂਗਰਸ ਦੇ ਨਵ-ਨਿਯੁਕਤ ਪ੍ਰਧਾਨ ਸ. ਨਵਜੋਤ ਸਿੰਘ ਸਿੱਧੂ ਵੱਲੋਂ ਗੁਰੂ ਘਰ ਦੀ ਮਾਣ-ਮਰਯਾਦਾ ਅਤੇ ਪ੍ਰੰਪਰਾ ਦਾ ਉਲੰਘਣ ਕਰਨ 'ਤੇ ਉਸ ਦੀ ਸਖ਼ਤ ਆਲੋਚਨਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰੂ ਘਰ ਆਉਣ ਸਮੇਂ ਕਾਂਗਰਸ ਆਗੂਆਂ ਨੇ ਜਿਸ ਤਰ੍ਹਾਂ ਸ਼ਕਤੀ ਪ੍ਰਗਟਾਵਾ ਕੀਤਾ ਹੈ, ਉਸ ਨਾਲ ਸਿੱਖਾਂ ਸੰਗਤਾਂ ਦੀਆਂ ਭਾਵਨਾਵਾਂ ਦੁਖੀਆਂ ਹਨ। ਗੁਰੂ ਘਰ ਅੰਦਰ ਨਿਮਰਤਾ ਅਤੇ ਸਹਿਣਸ਼ੀਲਤਾ ਨਾਲ ਆਉਣ ਦੀ ਰਵਾਇਤ ਹੈ, ਪਰ ਸ. ਨਵਜੋਤ ਸਿੰਘ ਸਿੱਧੂ ਸਮੇਤ ਕਾਂਗਰਸ ਵਿਧਾਇਕਾਂ ਤੇ ਕਾਂਗਰਸ ਦੇ ਅਹੁਦੇਦਾਰਾਂ ਨੇ ਪਰਕਰਮਾਂ ਅੰਦਰ ਮਰਯਾਦਾ ਦਾ ਖਿਆਲ ਨਹੀਂ ਰੱਖਿਆ। ਉਨ੍ਹਾਂ ਕਿਹਾ ਕਿ ਰਾਜਸੀ ਆਗੂਆਂ ਨੂੰ ਇਸ ਪਾਵਨ ਅਸਥਾਨ 'ਤੇ ਪੁੱਜਣ ਸਮੇਂ ਗੁਰੂ ਘਰ ਦੀਆਂ ਰਵਾਇਤਾਂ ਅਤੇ ਸਤਿਕਾਰ ਦਾ ਖਿਆਲ ਜ਼ਰੂਰ ਰੱਖਣਾ ਚਾਹੀਦਾ ਹੈ। ੨੩ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਇਤਿਹਾਸਕ ਗੁਰਦੁਆਰਿਆਂ ਲਈ 74 ਗ੍ਰੰਥੀ ਸਿੰਘ ਨਿਯੁਕਤ

## ਬੀਬੀ ਜਗੀਰ ਕੌਰ ਨੇ ਨਵ-ਨਿਯੁਕਤ ਗ੍ਰੰਥੀ ਸਿੰਘਾਂ ਨੂੰ ਦਿੱਤੇ ਨਿਯੁਕਤੀ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਵਾਲੇ ਵੱਖ-ਵੱਖ ਇਤਿਹਾਸਕ ਗੁਰਦੁਆਰਿਆਂ ਵਿਚ ਸੇਵਾਵਾਂ ਨਿਭਾਉਣ ਲਈ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਗ੍ਰੰਥੀ ਸਿੰਘਾਂ ਨੂੰ ਨਿਯੁਕਤੀ ਪੱਤਰ ਦਿੱਤੇ ਗਏ। ਇਸ ਮੌਕੇ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਟੈਸਟ ਅਤੇ ਇੰਟਰਵਿਊ ਦੇ ਆਧਾਰ 'ਤੇ ੭੪ ਗ੍ਰੰਥੀ ਸਿੰਘਾਂ ਦੀ ਚੋਣ ਕੀਤੀ ਗਈ ਹੈ, ਜਿਨ੍ਹਾਂ ਵਿੱਚੋਂ ੪੪ ਦੇ ਕਰੀਬ ਗ੍ਰੰਥੀ ਸਿੰਘਾਂ ਨੂੰ ਨਿਯੁਕਤੀ ਪੱਤਰ ਦੇ ਦਿੱਤੇ ਗਏ ਹਨ। ਨਿਯੁਕਤੀ ਪੱਤਰ ਦੇਣ ਸਮੇਂ ਬੀਬੀ ਜਗੀਰ ਕੌਰ ਨੇ ਗ੍ਰੰਥੀ ਸਿੰਘਾਂ ਨੂੰ ਸੰਬੋਧਨ ਹੁੰਦਿਆਂ ਕਿਹਾ ਕਿ ਗੁਰੂ ਘਰ ਦੇ ਵਜ਼ੀਰ ਗ੍ਰੰਥੀ ਸਿੰਘ ਦੀ ਸੇਵਾ ਬਹੁਤ ਪਵਿੱਤਰ ਹੈ ਅਤੇ ਇਸ ਦੀ ਪਵਿੱਤਰਤਾ ਅਤੇ ਮਰਯਾਦਾ ਨੂੰ ਬਹਾਲ ਰੱਖਣਾ ਸਭ ਤੋਂ ਵੱਡੀ ਜ਼ੁੰਮੇਵਾਰੀ ਹੈ। ਇਸ ਦੇ ਨਾਲ ਹੀ ਗੁਰਦੁਆਰਾ ਸਾਹਿਬਾਨ ਦੀ ਸੇਵਾ-ਸੰਭਾਲ ਮੌਕੇ ਪੰਥਕ ਰਹਿਤ ਮਰਯਾਦਾ ਦੇ ਪਾਬੰਦ ਰਹਿਣਾ ਵੀ ਗ੍ਰੰਥੀ ਸਿੰਘ ਦੀ ਸੇਵਾ ਦਾ ਅਹਿਮ ਹਿੱਸਾ ਹੈ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਸਿੱਖ ਵਿਰੋਧੀਆਂ ਵੱਲੋਂ ਕਈ ਤਰ੍ਹਾਂ ਦੀਆਂ ਸ਼ਰਾਰਤਾਂ ਗੁਰਦੁਆਰਾ ਸਾਹਿਬਾਨ ਵਿਖੇ ਕੀਤੀਆਂ ਜਾਂਦੀਆਂ ਹਨ ਅਤੇ ਬੇਅਦਬੀ ਦੀਆਂ ਘਟਨਾਵਾਂ ਵੀ ਵਾਪਰ ਰਹੀਆਂ ਹਨ। ਅਜਿਹੇ ਵਿਚ ਗ੍ਰੰਥੀ ਸਿੰਘ ਦੀ ਜ਼ੁੰਮੇਵਾਰੀ ਬਣਦੀ ਹੈ ਕਿ ਉਹ ਗੁਰਦੁਆਰਾ ਸਾਹਿਬਾਨ ਦੀ ਨਿਗਰਾਨੀ ਲਈ ਸੁਚੇਤ ਰੂਪ ਵਿਚ ਕਾਰਜ ਕਰਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ ਸੰਭਾਲ ਦੀ ਮਰਯਾਦਾ ਸਾਨੂੰ ਇਤਿਹਾਸ ਵਿਚੋਂ ਮਿਲਦੀ ਹੈ, ਕਿਉਂਕਿ ਪੰਜਵੇਂ ਪਾਤਸ਼ਾਹ ਜੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪ੍ਰਕਾਸ਼ ਕਰਨ ਮੌਕੇ ਗ੍ਰੰਥੀ ਵਜੋਂ ਨਿਯੁਕਤੀ ਲਈ ਬਾਬਾ ਬੁੱਢਾ ਜੀ ਵਰਗੇ ਸੂਝਵਾਨ ਸਿੱਖ ਦੀ ਚੋਣ ਕੀਤੀ। ਇਸ ਦੇ ਨਾਲ ਹੀ ਭਾਈ ਮਨੀ ਸਿੰਘ ਵੀ ਗ੍ਰੰਥੀ ਸਿੰਘਾਂ ਲਈ ਵੱਡੇ ਆਦਰਸ਼ ਹਨ ਅਤੇ ਹਰ ਗ੍ਰੰਥੀ ਦਾ ਫ਼ਰਜ਼ ਬਣਦਾ ਹੈ ਕਿ ਉਹ ਇਤਿਹਾਸਕ ਸ਼ਖ਼ਸੀਅਤਾਂ ਨੂੰ ਆਪਣਾ ਮਾਰਗ ਦਰਸ਼ਨ ਬਣਾ ਕੇ ਸੇਵਾ ਸੰਭਾਲ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਨੇ ਵੀ ਗ੍ਰੰਥੀ ਸਿੰਘਾਂ ਨੂੰ ਸੰਬੋਧਨ ਕਰਦਿਆਂ ਪੰਥਕ ਮਾਣ-ਮਰਯਾਦਾ ਅਨੁਸਾਰ ਸੇਵਾ ਸੰਭਾਲ ਕਰਨ ਦੀ ਪ੍ਰੇਰਣਾ ਕੀਤੀ। ਉਨ੍ਹਾਂ ਇਹ ਵੀ ਕਿਹਾ ਕਿ ਗ੍ਰੰਥੀ ਸਿੰਘ ਨੂੰ ਆਪਣੇ ਸੇਵਾ ਸਥਾਨ ਦੇ ਆਲੇ-ਦੁਆਲੇ ਨਗਰਾਂ ਵਿਚ ਪ੍ਰਚਾਰ ਕਰਨ ਦੀ ਵੀ ਜ਼ੁੰਮੇਵਾਰੀ ਨਿਭਾਉਣੀ ਚਾਹੀਦੀ ਹੈ। ਸਟੇਜ ਦੀ ਸੇਵਾ ਨਿਭਾਉਂਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ

ਦੇ ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ ਨੇ ਸਿੱਖ ਮਰਯਾਦਾ ਅਨੁਸਾਰ ਗ੍ਰੰਥੀ ਸਿੰਘਾਂ ਦੇ ਗੁਣ ਅਤੇ ਸੇਵਾ ਸੰਭਾਲ ਦੀ ਮਰਯਾਦਾ ਦੇ ਪਹਿਰੇਦਾਰ ਬਣਨ ਦੀ ਪ੍ਰੇਰਣਾ ਕੀਤੀ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਭਾਈ ਮਨਜੀਤ ਸਿੰਘ, ਸ. ਅਮਰੀਕ ਸਿੰਘ ਵਿਛੋਆ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਗੁਰਮੀਤ ਸਿੰਘ ਬੂਹ, ਸ. ਗੁਰਨਾਮ ਸਿੰਘ ਜੱਸਲ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ ਤੇ ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਅਮਲਾ ਸ. ਗੁਰਨਾਮ ਸਿੰਘ ਆਦਿ ਮੌਜੂਦ ਸਨ। ੩੦ ਜੁਲਾਈ

# ਸ੍ਰੀ ਦਰਬਾਰ ਸਾਹਿਬ ਦੇ ਗਲਿਆਰੇ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਨੂੰ ਸੌਂਪਿਆ ਜਾਵੇ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ੍ਰੀ ਦਰਬਾਰ ਸਾਹਿਬ ਦੇ ਬਾਹਰ ਬਣਾਏ ਜਾ ਰਹੇ ਜੋੜਾ ਘਰ ਅਤੇ ਵਹੀਕਲ ਸਟੈਂਡ ਲਈ ਖੁਦਾਈ ਸਮੇਂ ਨਿਕਲੀ ਇਮਾਰਤ ਬਾਰੇ ਪੁਰਾਤਤਵ ਵਿਭਾਗ ਵੱਲੋਂ ਆਪਣੀ ਰਿਪੋਰਟ ਦੇ ਦਿੱਤੀ ਗਈ ਹੈ, ਪਰ ਸ਼੍ਰੋਮਣੀ ਕਮੇਟੀ ਨੇ ਡਿਪਟੀ ਕਮਿਸ਼ਨਰ ਨੂੰ ਇਸ ਬਾਰੇ ਹੋਰ ਜਾਣਕਾਰੀ ਲਈ ਕਿਹਾ ਹੈ। ਇਸ ਦੇ ਨਾਲ ਹੀ ਇਮਾਰਤ ਦੀ ਬਾਰੇ ਖੋਜ ਲਈ ਗੁਰੂ ਨਾਨਕ ਦੇਵ ਯੂਨੀਵਰਸਿਟੀ ਦੇ ਇਤਿਹਾਕਾਰਾਂ ਦੀਆਂ ਸੇਵਾਵਾਂ ਵੀ ਲਈਆਂ ਜਾ ਰਹੀਆਂ ਹਨ। ਉਨ੍ਹਾਂ ਕਿਹਾ ਕਿ ਭਾਵੇਂ ਪੁਰਾਤਤਵ ਵਿਭਾਗ ਦੇ ਮਾਹਿਰਾਂ ਨੇ ਇਮਾਰਤ ਦੇ ਇਤਿਹਾਸਕ ਨਾ ਹੋ ਕੇ ਵਿਰਾਸਤੀ ਹੋਣ ਦਾ ਜ਼ਿਕਰ ਕੀਤਾ ਹੈ, ਪਰ ਫਿਰ ਵੀ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਰਾਹੀਂ ਟੂਰਿਜ਼ਮ ਵਿਭਾਗ ਨੂੰ ਲਿਖਿਆ ਜਾ ਚੁੱਕਾ ਹੈ, ਤਾਂ ਜੋ ਇਸ ਦੀ ਸਾਂਭ-ਸੰਭਾਲ ਬਾਰੇ ਸਹੀ ਕਦਮ ਉਠਾਇਆ ਜਾ ਸਕੇ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪ੍ਰੈੱਸ ਕਾਨਫਰੰਸ ਨੂੰ ਸੰਬੋਧਨ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਗਲਿਆਰਾ ਯੋਜਨਾ ਸਮੇਂ ਬਹੁਤ ਸਾਰੀਆਂ ਅਜਿਹੀਆਂ ਹੀ ਇਮਾਰਤਾਂ ਹੇਠਾਂ ਦੱਬ ਦਿੱਤੀਆਂ ਗਈਆਂ ਹੋਣਗੀਆਂ। ਉਨ੍ਹਾਂ ਕਿਹਾ ਕਿ ਗਲਿਆਰੇ ਦੀ ਮੌਜੂਦਾ ਸਥਿਤੀ ਵੀ ਬਹੁਤੀ ਚੰਗੀ ਨਹੀਂ ਹੈ ਅਤੇ ਸਾਂਭ-ਸੰਭਾਲ ਦੇ ਅਣਦੇਖੀ ਕਾਰਨ ਇਥੇ ਵੱਡੀ ਪੱਧਰ 'ਤੇ ਗੰਦਗੀ ਫੈਲ ਰਹੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਗਲਿਆਰੇ ਦੀ ਦੇਖ ਭਾਲ ਕਰਨ ਲਈ ਤਿਆਰ ਹੈ ਅਤੇ ਇਸ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਨੂੰ ਦੇਣ ਲਈ ਡਿਪਟੀ ਕਮਿਸ਼ਨਰ ਨੂੰ ਪੱਤਰ ਲਿਖਿਆ ਗਿਆ ਹੈ। ਇਸ ਦੇ ਨਾਲ ਹੀ ਵਿਰਾਸਤੀ ਮਾਰਗ ਦੀ ਸਾਂਭ-ਸੰਭਾਲ ਦੀ ਜ਼ੁੰਮੇਵਾਰੀ ਵੀ ਸ਼੍ਰੋਮਣੀ ਕਮੇਟੀ ਚੁੱਕਣ ਨੂੰ ਤਿਆਰ ਹੈ ਅਤੇ ਇਸ ਬਾਰੇ ਵੀ ਕਾਰਵਾਈ ਅੱਗੇ ਤੋਰੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨਾਂ ਲਈ ਪੁੱਜਦੀਆਂ ਸੰਗਤਾਂ ਦੀ ਵਧਦੀ ਗਿਣਤੀ ਦੇ ਮੱਦੇਨਜ਼ਰ ਨਵੀਆਂ ਸਰਾਵਾਂ ਤਿਆਰ ਕਰਨ ਦਾ ਫੈਸਲਾ ਕੀਤਾ ਗਿਆ ਹੈ, ਪਰ ਦੁੱਖ ਦੀ ਗੱਲ ਹੈ ਕਿ ਕੁਝ ਲੋਕ ਜਾਣਬੁਝ ਕੇ ਅੜਿੱਕਾ ਬਣ ਰਹੇ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਸਰਾਂ ਦੇ ਨਵ-ਨਿਰਮਾਣ ਲਈ ਯੋਜਨਾ ਤਿਆਰ ਕੀਤੀ ਗਈ ਹੈ, ਕਿਉਂਕਿ ਇਥੇ ੨੩੨ ਕਮਰੇ ਅਤੇ ੧੮ ਹਾਲ ਹੋਣ ਦੇ ਬਾਵਜੂਦ ਵੀ ਸੰਗਤਾਂ ਇਥੇ ਰਹਿਣ ਨੂੰ ਤਿਆਰ ਨਹੀਂ। ਮੌਜੂਦਾ ਸਮੇਂ ਇਸ ਸਰਾਂ ਦੇ ੧੨੫ ਕਮਰੇ ਅਤੇ ੩ ਹਾਲ ਹੀ ਵਰਤੋਂ ਵਿਚ ਆ ਰਹੇ ਹਨ ਅਤੇ ਬਾਕੀਆਂ ਦੀ ਹਾਲਤ ਰਹਿਣਯੋਗ ਨਹੀਂ ਹੈ। ਇਥੇ ਸ਼੍ਰੋਮਣੀ ਕਮੇਟੀ ਵੱਲੋਂ ੮੦੦ ਕਮਰੇ ਤਿਆਰ ਕਰਨ ਦੀ ਯੋਜਨਾ ਹੈ। ਇਸ ਦੀ ਬਾਹਰੀ ਦਿੱਖ ਨੂੰ ਹੂਬਹੂ ਰੱਖਦਿਆਂ ਨੂੰ ਨਿਰਮਾਣ ਕੀਤਾ ਜਾਣਾ ਹੈ। ਉਨ੍ਹਾਂ ਕਿਹਾ ਕਿ ਕੁਝ ਲੋਕਾਂ ਵੱਲੋਂ ਇਸ ਦੇ ੧੯੮੪ ਨਾਲ ਸਬੰਧਤ ਹੋਣ ਦਾ ਜ਼ਿਕਰ ਕਰਕੇ ਨਵ-ਨਿਰਮਾਣ ਨੂੰ ਰੋਕਣ ਦਾ ਯਤਨ ਕੀਤਾ ਜਾ ਰਿਹਾ ਹੈ, ਪਰ ੧੯੮੪ ਦੇ ਘੱਲੂਘਾਰੇ ਨਾਲ ਤਾਂ ਸ੍ਰੀ ਦਰਬਾਰ ਸਾਹਿਬ ਦੇ ਸਾਰੇ

*(ਬਾਕੀ ਪੰਨਾ ੪੨ 'ਤੇ)*

1. ਗੁਰਦੁਆਰਾ ਤਪ ਅਸਥਾਨ ਬਾਬਾ ਬੁੱਢਾ ਸਾਹਿਬ ਜੀ ਰਮਦਾਸ ਵਿਖੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਸਾਬਕਾ ਵਿਧਾਇਕ ਸ. ਅਮਰਪਾਲ ਸਿੰਘ ਬੋਨੀ, ਮੈਂਬਰ ਮਾਸਟਰ ਅਮਰੀਕ ਸਿੰਘ ਵਿਛੋਆ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਹਰਜਾਪ ਸਿੰਘ ਸੁਲਤਾਨਵਿੰਡ ਤੇ ਹੋਰ।
2. ਗੁਰਦੁਆਰਾ ਤਪ ਅਸਥਾਨ ਵਿਖੇ ਲੰਗਰ ਹਾਲ ਅਤੇ ਦੀਵਾਨ ਹਾਲ ਦੀ ਇਮਾਰਤ ਦਾ ਉਦਘਾਟਨ ਕਰਨ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੇ ਪ੍ਰਮੁੱਖ ਸ਼ਖ਼ਸੀਅਤਾਂ।
3. ਗੁਰਦੁਆਰਾ ਸਮਾਧ ਬਾਬਾ ਬੁੱਢਾ ਸਾਹਿਬ ਰਮਦਾਸ ਵਿਖੇ ਪ੍ਰਬੰਧਕੀ ਬਲਾਕ ਦਾ ਨੀਂਹ ਪੱਥਰ ਰੱਖਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ। (7 ਜੁਲਾਈ)

1. ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵਿਖੇ ਗਾਇਨੀ ਅਤੇ ਬੱਚਾ ਵਾਰਡ ਦੇ ਨਵੇਂ ਬਲਾਕ ਦੇ ਨੀਂਹ ਪੱਥਰ ਤੋਂ ਪਰਦਾ ਹਟਾਉਂਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਨਾਲ ਹਨ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੈਂਬਰ ਸ. ਅਮਰੀਕ ਸਿੰਘ ਵਿਛੋਆ ਤੇ ਸ. ਜੋਧ ਸਿੰਘ ਸਮਰਾ, ਵੀ.ਸੀ. ਡਾ. ਦਲਜੀਤ ਸਿੰਘ ਅਤੇ ਹੋਰ। (16 ਜੁਲਾਈ)

2-3 ਵਿਦਿਆਰਥੀਆਂ ਅਤੇ ਖੋਜਾਰਥੀਆਂ ਲਈ ਦੋ ਅਹਿਮ ਪੁਸਤਕਾਂ 'ਉਪਥੈਲ ਨੈਕਸਟ' ਤੇ 'ਬਾਇਓਕਮਿਸਟਰੀ' ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੇ ਪ੍ਰਮੁੱਖ ਸ਼ਖ਼ਸੀਅਤਾਂ।

ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮੀਰੀ ਪੀਰੀ ਦਿਵਸ ਮੌਕੇ ਕਰਵਾਏ ਗਏ ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੰਦੇ ਹੋਏ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਤੇ ਜਥੇਦਾਰ ਗਿਆਨੀ ਰਘਬੀਰ ਸਿੰਘ। (19 ਜੁਲਾਈ)

ਮੀਰੀ ਪੀਰੀ ਦਿਵਸ ਨੂੰ ਸਮਰਪਿਤ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਬਠਿੰਡਾ ਵਿਖੇ ਕਰਵਾਏ ਗਏ ਗੱਤਕਾ ਮੁਕਾਬਲੇ ਸਮੇਂ ਗੱਤਕਾ ਟੀਮ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਮੈਂਬਰ ਸ. ਮੋਹਣ ਸਿੰਘ ਬੰਗੀ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਜੋਗਿੰਦਰ ਕੌਰ, ਸ. ਸੁਖਵਰਸ਼ ਸਿੰਘ ਪੰਨੂ ਤੇ ਹੋਰ। (19 ਜੁਲਾਈ)

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮੌਕੇ ਪ੍ਰਧਾਨਗੀ ਕਰਦੇ ਹੋਏ ਬੀਬੀ ਜਗੀਰ ਕੌਰ। ਨਾਲ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀ:ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਸ. ਹਰਜਿੰਦਰ ਸਿੰਘ ਧਾਮੀ ਅਤੇ ਅੰਤ੍ਰਿੰਗ ਕਮੇਟੀ ਮੈਂਬਰ। (20 ਜੁਲਾਈ)

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਦੀਆਂ ਸੰਗਤਾਂ ਦੇ ਠਹਿਰਾਅ ਲਈ ਬਣੀਆਂ ਸਰਾਵਾਂ ਦੇ ਪ੍ਰਬੰਧਾਂ ਦਾ ਜਾਇਜ਼ਾ ਲੈਂਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ।

ਕੇਂਦਰੀ ਸਿੱਖ ਅਜਾਇਬ ਘਰ ਵਿਖੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਜੋਗਿੰਦਰ ਸਿੰਘ ਵੇਦਾਂਤੀ ਤੇ ਸ. ਸ਼ਮਸ਼ੇਰ ਸਿੰਘ ਅਸ਼ੋਕ ਦੀਆਂ ਤਸਵੀਰਾਂ ਤੋਂ ਪਰਦਾ ਹਟਾਉਣ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹੋਰ। (3 ਅਗਸਤ)

ਕੇਂਦਰੀ ਸਿੱਖ ਅਜਾਇਬ ਘਰ ਵਿਖੇ ਗਿਆਨੀ ਮੋਹਨ ਸਿੰਘ ਭਿੰਡਰ ਕਲਾਂ ਟਕਸਾਲ ਵਾਲੇ ਤੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਦਲੀਪ ਸਿੰਘ ਮੱਲੂਨੰਗਲ ਦੀਆਂ ਤਸਵੀਰਾਂ ਤੋਂ ਪਰਦਾ ਹਟਾਉਣ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹੋਰ। (3 ਅਗਸਤ)

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਲਈ ਆਏ ਅਮਰੀਕਾ 'ਚ ਭਾਰਤੀ ਸਫੀਰ ਸ. ਤਰਨਜੀਤ ਸਿੰਘ ਸੰਧੂ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ। (30 ਜੁਲਾਈ)

ਕਾਰ ਸੇਵਾ ਦੌਰਾਨ ਸਾਹਮਣੇ ਆਏ ਇਮਾਰਤੀ ਢਾਂਚੇ ਵਾਲੀ ਜਗ੍ਹਾ ਦਾ ਮੁਆਇਨਾ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਮੈਂਬਰ ਭਾਈ ਮਨਜੀਤ ਸਿੰਘ ਅਤੇ ਹੋਰ। (17 ਜੁਲਾਈ)

ਗੁਰਦਾਸ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨੂੰ ਪ੍ਰਬੰਧਾਂ ਸਬੰਧੀ ਦਿਸ਼ਾ-ਨਿਰਦੇਸ਼ ਦਿੰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ। (13 ਜੁਲਾਈ)

ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕਾਂ ਨਾਲ ਧਰਮ ਦੇ ਪ੍ਰਚਾਰ ਸਬੰਧੀ ਵਿਚਾਰਾਂ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਇਸ ਮੌਕੇ ਹਾਜ਼ਰ ਜੂਨੀ:ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਸ. ਹਰਜਿੰਦਰ ਸਿੰਘ ਧਾਮੀ ਅਤੇ ਪ੍ਰਚਾਰਕ ਸਾਹਿਬਾਨ। (22 ਜੁਲਾਈ)

ਐਜੂਕੇਸ਼ਨ ਕਮੇਟੀ ਦੀ ਇਕੱਤਰਤਾ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀ:ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹੋਰ।

ਦਫਤਰ ਸ਼੍ਰੋਮਣੀ ਕਮੇਟੀ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹਾਜ਼ਰ ਮੁੱਖ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸਾਹਿਬਾਨ ਤੇ ਅਧਿਕਾਰੀ। (31 ਜੁਲਾਈ)

ਸ. ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ. ਤੇਜਾ ਸਿੰਘ ਸਮੁੰਦਰੀ ਦੀ ਯਾਦ ਵਿਚ ਕਰਵਾਏ ਗਏ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਬੀਬੀ ਕਿਰਨਜੋਤ ਕੌਰ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਅਤੇ ਹਾਜ਼ਰ ਸਟਾਫ।

ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਸਬੰਧੀ ਅਧਿਕਾਰੀਆਂ ਨਾਲ ਇਕੱਤਰਤਾ ਕਰਦੇ ਹੋਏ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਮਨਜੀਤ ਸਿੰਘ। (22 ਜੁਲਾਈ)

ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਹੀਦ ਭਾਈ ਮਨੀ ਸਿੰਘ ਦੇ ਸ਼ਹੀਦੀ ਦਿਹਾੜੇ ਮੌਕੇ ਅਰਦਾਸ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੈਂਬਰ ਸ. ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ ਤੇ ਹੋਰ। (9 ਜੁਲਾਈ)

ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਸ਼ਹੀਦ ਭਾਈ ਤਾਰੂ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਕਰਵਾਏ ਗਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਵਿਚ ਸ਼ਾਮਲ ਮੈਂਬਰ ਭਾਈ ਮਨਜੀਤ ਸਿੰਘ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (16 ਜੁਲਾਈ)

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਲਈ ਪੁੱਜੇ ਜਰਮਨੀ ਦੇ ਰਾਜਦੂਤ ਵਾਲਟਰ ਜੇ ਲਿੰਡਨਰ ਨੂੰ ਦਫਤਰ ਸ਼੍ਰੋਮਣੀ ਕਮੇਟੀ ਵਿਖੇ ਸਨਮਾਨਿਤ ਕਰਦੇ ਹੋਏ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ ਤੇ ਓ.ਐਸ.ਡੀ. ਡਾ. ਅਮਰੀਕ ਸਿੰਘ ਲਤੀਫਪੁਰ। (24 ਜੁਲਾਈ)

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ 350 ਸਾਲਾ ਪ੍ਰਕਾਸ਼ ਪੁਰਬ ਮੌਕੇ ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਆਯੋਜਿਤ ਕੀਤੇ ਗਏ ਸਮਾਗਮਾਂ ਸਮੇਂ ਉਥੋਂ ਦੀ ਸਰਕਾਰ ਤਰਫੋਂ ਕੋਆਰਡੀਨੇਟਰ ਵਜੋਂ ਸੇਵਾਵਾਂ ਨਿਭਾਉਣ ਵਾਲੇ ਸ. ਸੁਮੀਤ ਸਿੰਘ ਕਲਸੀ ਨੇ ਆਪਣੀ ਪਤਨੀ ਸਮੇਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਪ੍ਰਗਟਾਈ। (15 ਜੁਲਾਈ)

ਸ਼੍ਰੋਮਣੀ ਕਮੇਟੀ ਦੇ ਸੁਪਰਵਾਈਜ਼ਰ ਸ. ਕਰਮ ਸਿੰਘ ਨੂੰ ਸੇਵਾ ਮੁਕਤ ਹੋਣ ਸਮੇਂ ਸਨਮਾਨਿਤ ਕਰਦੇ ਹੋਏ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਇੰਚਾਰਜ ਸ. ਕੁਲਦੀਪ ਸਿੰਘ ਰੋੜੇ ਅਤੇ ਹੋਰ।

ਸ਼੍ਰੋਮਣੀ ਕਮੇਟੀ ਦੇ ਸੇਵਾਦਾਰ ਸ. ਬਲਦੇਵ ਸਿੰਘ ਨੂੰ ਸੇਵਾ ਮੁਕਤ ਹੋਣ ਸਮੇਂ ਸਨਮਾਨਿਤ ਕਰਦੇ ਹੋਏ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਹਰਭਜਨ ਸਿੰਘ ਵਕਤਾ, ਸ. ਸ਼ਾਹਬਾਜ ਸਿੰਘ ਅਤੇ ਹੋਰ।

(ਪੰਨਾ ੩੪ ਦਾ ਬਾਕੀ)

ਆਲੇ-ਦੁਆਲੇ ਨਾਲ ਹੀ ਸਬੰਧ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਇਸ ਦੀ ਮੌਲਿਕਤਾ ਨੂੰ ਖ਼ਤਮ ਕੀਤੇ ਬਗੈਰ ਹੀ ਸੇਵਾ ਕਰਵਾਈ ਜਾਣੀ ਹੈ, ਜਿਸ ਵਿਚ ਕਿਸੇ ਨੂੰ ਵੀ ਸੰਗਤ ਅੰਦਰ ਦੁਬਿਧਾ ਨਹੀਂ ਪੈਦਾ ਕਰਨੀ ਚਾਹੀਦੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਅਕਾਲੀ ਬਾਗ ਵਾਲੀ ਜਗ੍ਹਾ 'ਤੇ ਵੀ ੧੦੦੦ ਕਮਰਿਆਂ ਲਈ ੪ ਬਲਾਕ ਤਿਆਰ ਕਰਨ ਦੀ ਯੋਜਨਾ ਹੈ, ਤਾਂ ਜੋ ਸੰਗਤ ਨੂੰ ਰਿਹਾਇਸ਼ ਦੀ ਮੁਸ਼ਕਲ ਨਾ ਆਵੇ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਹਾਜ਼ਰ ਸਨ। ੩੦ ਜੁਲਾਈ

# ਸ਼੍ਰੋਮਣੀ ਕਮੇਟੀ ਸਥਾਪਿਤ ਕਰੇਗੀ ਸਿੱਖ ਆਰਕਾਈਵਜ਼ ਪ੍ਰਾਜੈਕਟ- ਬੀਬੀ ਜਗੀਰ ਕੌਰ

## ਧਰਮ ਪ੍ਰਚਾਰ ਕਮੇਟੀ ਅਤੇ ਐਜੂਕੇਸ਼ਨ ਕਮੇਟੀ ਦੀ ਮੀਟਿੰਗ 'ਚ ਲਏ ਗਏ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਓਲੰਪਿਕ ਵਿਚ ਡਿਸਕਸ ਥਰੋ ਲਈ ਫਾਈਨਲ ਵਿਚ ਪ੍ਰਵੇਸ਼ ਕਰਨ ਲਈ ਸ੍ਰੀ ਮੁਕਤਸਰ ਸਾਹਿਬ ਨਾਲ ਸਬੰਧਤ ਕਮਲਪ੍ਰੀਤ ਕੌਰ ਨੂੰ ਵਧਾਈ ਦਿੰਦਿਆਂ ਐਲਾਨ ਕੀਤਾ ਕਿ ਜਿਹੜੇ ਵੀ ਸਿੱਖ ਖਿਡਾਰੀ ਓਲੰਪਿਕ ਖੇਡਾਂ ਵਿੱਚੋਂ ਕੋਈ ਵੀ ਮੈਡਲ ਪ੍ਰਾਪਤ ਕਰਕੇ ਆਉਣਗੇ, ਸ਼੍ਰੋਮਣੀ ਕਮੇਟੀ ਵੱਲੋਂ ਉਨ੍ਹਾਂ ਦਾ ਵਿਸ਼ੇਸ਼ ਤੌਰ 'ਤੇ ਸਨਮਾਨ ਕਰਕੇ ਹੌਸਲਾ ਅਫਜਾਈ ਕੀਤੀ ਜਾਵੇਗੀ। ਸ਼੍ਰੋਮਣੀ ਕਮੇਟੀ ਮੁੱਖ ਦਫ਼ਤਰ ਵਿਖੇ ਧਰਮ ਪ੍ਰਚਾਰ ਕਮੇਟੀ ਅਤੇ ਐਜੂਕੇਸ਼ਨ ਕਮੇਟੀ ਦੀਆਂ ਇਕੱਤਰਤਾਵਾਂ ਕਰਨ ਮਗਰੋਂ ਗੱਲਬਾਤ ਕਰਦਿਆਂ ਬੀਬੀ ਜਗੀਰ ਕੌਰ ਨੇ ਆਖਿਆ ਕਿ ਖੁਸ਼ੀ ਦੀ ਗੱਲ ਹੈ ਕਿ ਕਮਲਪ੍ਰੀਤ ਕੌਰ ਨੇ ਫਾਈਨਲ ਵਿਚ ਪੁੱਜ ਕੇ ਸਿੱਖਾਂ ਦਾ ਨਾਂ ਰੌਸ਼ਨ ਕੀਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਕਮਲਪ੍ਰੀਤ ਕੌਰ ਦੇ ਓਲੰਪਿਕ ਲਈ ਚੁਣੇ ਜਾਣ 'ਤੇ ਪਹਿਲਾਂ ਵੀ ੨ ਲੱਖ ਰੁਪਏ ਦਾ ਸਨਮਾਨ ਦਿੱਤਾ ਸੀ ਅਤੇ ਉਸ ਦੀ ਵਾਪਸੀ 'ਤੇ ਉਸ ਨੂੰ ਫਿਰ ਸਨਮਾਨਿਤ ਕੀਤਾ ਜਾਵੇਗਾ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਧਰਮ ਪ੍ਰਚਾਰ ਕਮੇਟੀ ਅਤੇ ਐਜੂਕੇਸ਼ਨ ਕਮੇਟੀ ਦੀਆਂ ਮੀਟਿੰਗਾਂ ਵਿਚ ਲਏ ਗਏ ਫੈਸਲਿਆਂ ਬਾਰੇ ਦੱਸਿਆ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਪੰਜਾਬ ਸਮੇਤ ਭਾਰਤ ਦੇ ਵੱਖ-ਵੱਖ ਸੂਬਿਆਂ ਵਿਚ ਸਮਾਗਮ ਅਤੇ ਸੈਮੀਨਾਰ ਕਰਵਾਉਣ ਲਈ ਸਬ-ਕਮੇਟੀਆਂ ਦਾ ਗਠਨ ਕਰ ਦਿੱਤਾ ਗਿਆ ਹੈ, ਜੋ ਪ੍ਰੋਗਰਾਮਾਂ ਦੀ ਰੂਪ-ਰੇਖਾ ਤਿਆਰ ਕਰਨਗੀਆਂ। ਉਨ੍ਹਾਂ ਕਿਹਾ ਕਿ ਜਲਦ ਹੀ ਸ਼ਤਾਬਦੀ ਨੂੰ ਸਮਰਪਿਤ ਸਮਾਗਮ ਸ਼ੁਰੂ ਕੀਤੇ ਜਾਣਗੇ। ਉਨ੍ਹਾਂ ਕਿਹਾ ਕਿ ਧਰਮ ਪ੍ਰਚਾਰ ਲਹਿਰ ਨੂੰ ਭਾਰਤ ਵਿਚ ਵਿਧੀਵਤ ਢੰਗ ਨਾਲ ਚਲਾਉਣ ਲਈ ਸਿੱਖ ਮਿਸ਼ਨਾਂ ਦੀ ਇਲਾਕਾ ਵੰਡ ਮੁੜ ਕਰਨ ਦਾ ਵੀ ਫੈਸਲਾ ਕੀਤਾ ਗਿਆ ਹੈ। ਜਿਨ੍ਹਾਂ ਸੂਬਿਆਂ ਵਿਚ ਸਿੱਖ ਮਿਸ਼ਨ ਨਹੀਂ ਹਨ, ਉਨ੍ਹਾਂ ਦਾ ਇਲਾਕਾ ਪਹਿਲਾਂ ਚੱਲਦੇ ਸਿੱਖ ਮਿਸ਼ਨਾਂ ਨਾਲ ਜੋੜਿਆ ਜਾਵੇਗਾ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਆਰਕਾਈਵਜ਼ ਪ੍ਰਾਜੈਕਟ ਜਥੇਦਾਰ ਗੁਰਚਰਨ ਸਿੰਘ ਟੌਹੜਾ ਗੁਰਮਤਿ ਇੰਸਟੀਚਿਊਟ ਬਹਾਦਰਗੜ੍ਹ ਪਟਿਆਲਾ ਵਿਖੇ ਸਥਾਪਿਤ ਕੀਤਾ ਜਾਵੇਗਾ, ਇਸ ਸਬੰਧ ਵਿਚ ਸਬ-ਕਮੇਟੀ ਵੱਲੋਂ ਵਿਸਥਾਰਤ ਰਿਪੋਰਟ ਤਿਆਰ ਕੀਤੀ ਗਈ ਹੈ, ਜਿਸ ਨੂੰ ਲਾਗੂ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਗਲੋਬਲ ਪੱਧਰ 'ਤੇ ਸਿੱਖ ਭਾਈਚਾਰੇ ਦੇ ਬਹੁਮੁੱਲੇ ਇਤਿਹਾਸਕ ਦਸਤਾਵੇਜ਼ਾਂ ਨੂੰ ਇਸ ਪ੍ਰਾਜੈਕਟ ਦਾ ਹਿੱਸਾ ਬਣਾਇਆ ਜਾਵੇਗਾ। ਸ਼੍ਰੋਮਣੀ ਕਮੇਟੀ ਸਿੱਖ ਵਿਰਾਸਤ ਦੀ ਸਾਂਭ-ਸੰਭਾਲ ਅਤੇ ਵਿਸ਼ਵ

ਸਿੱਖ ਭਾਈਚਾਰੇ ਨੂੰ ਜੋੜਨ ਲਈ ਵਚਨਬੱਧ ਹੈ ਅਤੇ ਇਸ ਦੇ ਮੱਦੇਨਜ਼ਰ ਸਿੱਖ ਆਰਕਾਈਵਜ਼ ਪ੍ਰਾਜੈਕਟ ਦੀ ਰੂਪ-ਰੇਖਾ ਤਿਆਰ ਕੀਤੀ ਗਈ ਹੈ। ਉਨ੍ਹਾਂ ਦੱਸਿਆ ਕਿ ਇਸ ਵਿਚ ਇੰਗਲੈਂਡ ਨਿਵਾਸੀ ਸਵਰਗੀ ਸਿੱਖ ਵਿਦਵਾਨ ਡਾ. ਦਰਸ਼ਨ ਸਿੰਘ ਤਾਤਲਾ ਦਾ ਵੀ ਅਹਿਮ ਯੋਗਦਾਨ ਰਿਹਾ ਹੈ। ਭਾਵੇਂ ਉਹ ਹੁਣ ਇਸ ਦੁਨੀਆਂ ਵਿਚ ਨਹੀਂ ਹਨ, ਪਰੰਤੂ ਉਨ੍ਹਾਂ ਦੇ ਵਡਮੁੱਲੇ ਵਿਚਾਰਾਂ ਨੂੰ ਇਸ ਪ੍ਰਾਜੈਕਟ ਦੀ ਸਥਾਪਨਾ ਲਈ ਖਾਸ ਅਹਿਮੀਅਤ ਦਿੱਤੀ ਜਾਵੇਗੀ। ਡਾ. ਤਾਤਲਾ ਪਾਸ ਜਿਹੜੇ ਵੀ ਸਿੱਖ ਦਸਤਾਵੇਜ਼ ਮੌਜੂਦ ਸਨ, ਉਨ੍ਹਾਂ ਲਈ ਉਨ੍ਹਾਂ ਦੇ ਪਰਿਵਾਰ ਤੱਕ ਸੰਪਰਕ ਕਰਾਂਗੇ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ਐਜੂਕੇਸ਼ਨ ਕਮੇਟੀ ਦੀ ਇਕੱਤਰਤਾ ਵਿਚ ਵੀ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਵਿਦਿਅਕ ਅਦਾਰਿਆਂ ਨੂੰ ਹੋਰ ਬਿਹਤਰ ਢੰਗ ਨਾਲ ਚਲਾਉਣ ਲਈ ਫੈਸਲੇ ਕੀਤੇ ਗਏ ਹਨ। ਵਿਦਿਅਕ ਅਦਾਰਿਆਂ ਦੇ ਜਿਹੜੇ ਮੁਲਾਜ਼ਮ ਸ਼ਰਤਾਂ ਪੂਰੀਆਂ ਕਰਦੇ ਹਨ, ਉਨ੍ਹਾਂ ਨੂੰ ਰੈਗੂਲਰ ਕੀਤਾ ਜਾਵੇਗਾ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਵਿਦਿਅਕ ਅਦਾਰਿਆਂ ਦੀਆਂ ਸਥਾਨਕ ਕਮੇਟੀਆਂ ਨਾਲ ਤਾਲ-ਮੇਲ ਕਰਨ ਲਈ ਸਬ-ਕਮੇਟੀਆਂ ਵੀ ਬਣਾਈਆਂ ਜਾਣਗੀਆਂ, ਤਾਂ ਜੋ ਸਥਾਨਕ ਹਾਲਾਤਾਂ ਅਨੁਸਾਰ ਵਿਦਿਅਕ ਨੀਤੀ ਨੂੰ ਲਾਗੂ ਕੀਤਾ ਜਾ ਸਕੇ।

ਇਸ ਮੌਕੇ ਸੀਨੀ: ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀ: ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਅਜਮੇਰ ਸਿੰਘ ਖੇੜਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਤੇਜਿੰਦਰਪਾਲ ਸਿੰਘ ਲਾਡਵਾ, ਭਾਈ ਪ੍ਰਿਤਪਾਲ ਸਿੰਘ ਲੁਧਿਆਣਾ, ਸ. ਮਨਜੀਤ ਸਿੰਘ ਬੱਪੀਆਣਾ, ਸ. ਰਾਮਪਾਲ ਸਿੰਘ ਬਹਿਣੀਵਾਲ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਸਿਮਰਜੀਤ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।

੩੧ ਜੁਲਾਈ

# ਕਾਂਗਰਸ ਆਗੂ ਨਵਜੋਤ ਸਿੰਘ ਸਿੱਧੂ ਗੁਰਦੁਆਰਾ ਸਾਹਿਬ ਦੀ ਮਰਯਾਦਾ ਦਾ ਖ਼ਿਆਲ ਰੱਖਣ-ਬੀਬੀ ਜਗੀਰ ਕੌਰ

## ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੇ ਅੰਦਰ ਪਤਿਤ ਵਿਅਕਤੀ ਤੋਂ ਸਿਰੋਪਾਓ ਲੈਣਾ ਮਰਯਾਦਾ ਤੋਂ ਉਲਟ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਮੱਥਾ ਟੇਕਣ ਪਹੁੰਚੇ ਕਾਂਗਰਸ ਆਗੂ ਨਵਜੋਤ ਸਿੰਘ ਸਿੱਧੂ ਨੂੰ ਕਿਸੇ ਪਤਿਤ ਵਿਅਕਤੀ ਵੱਲੋਂ ਗੁਰਦੁਆਰਾ ਸਾਹਿਬ ਦੇ ਅੰਦਰ ਦਿੱਤੇ ਗਏ ਸਿਰੋਪਾਓ 'ਤੇ ਸਖ਼ਤ ਪ੍ਰਤੀਕਰਮ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਇਹ ਸਿੱਖ ਮਰਯਾਦਾ ਦੀ ਉਲੰਘਣਾ ਹੈ ਅਤੇ ਨਵਜੋਤ ਸਿੰਘ ਸਿੱਧੂ ਨੂੰ ਗੁਰੂ ਘਰਾਂ ਅੰਦਰ ਨਤਮਸਤਕ ਹੋਣ ਸਮੇਂ ਗੁਰਦੁਆਰਾ ਸਾਹਿਬ ਦੀ ਮਰਯਾਦਾ ਦਾ ਖਿਆਲ ਰੱਖਣਾ ਚਾਹੀਦਾ ਹੈ। ਉਨ੍ਹਾਂ ਆਖਿਆ ਕਿ ਬੀਤੇ ਦਿਨੀਂ ਦਸਮ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦਿਆਂ ਦੇ ਪਾਵਨ ਅਸਥਾਨ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਨਵਜੋਤ ਸਿੰਘ ਸਿੱਧੂ ਨੂੰ ਉਸ ਦੀ ਪਾਰਟੀ ਦੇ ਪਤਿਤ ਲੋਕਾਂ ਨੇ ਗੁਰਦੁਆਰਾ ਸਾਹਿਬ 'ਚ ਸਿਰੋਪਾਓ ਦੇ ਕੇ ਮਰਯਾਦਾ ਦਾ ਉਲੰਘਣ ਕੀਤਾ ਹੈ। ਇਸ ਦੇ ਨਾਲ ਹੀ ਸਿੱਧੂ ਦੇ ਗੁਰਦੁਆਰਾ ਸਾਹਿਬ ਵਿਖੇ ਪਹੁੰਚਣ 'ਤੇ ਪੁਲਿਸ ਪ੍ਰਸਾਸ਼ਨ ਵੱਲੋਂ ਸੰਗਤ ਨੂੰ ਵੀ ਰੋਕ ਕੇ ਪ੍ਰੇਸ਼ਾਨ ਕੀਤਾ ਗਿਆ, ਜਿਸ

ਨਾਲ ਉਨ੍ਹਾਂ ਦੇ ਮਨਾਂ ਅੰਦਰ ਭਾਰੀ ਰੋਸ ਹੈ। ਉਨ੍ਹਾਂ ਆਖਿਆ ਕਿ ਨਵਜੋਤ ਸਿੰਘ ਸਿੱਧੂ ਬਾਰ-ਬਾਰ ਗੁਰਦੁਆਰਾ ਸਾਹਿਬਾਨ ਦੀ ਮਾਣ-ਮਰਯਾਦਾ ਨੂੰ ਠੇਸ ਪਹੁੰਚਾ ਰਿਹਾ ਹੈ। ਸ੍ਰੀ ਫ਼ਤਹਿਗੜ੍ਹ ਸਾਹਿਬ ਤੋਂ ਪਹਿਲਾਂ ਨਵਜੋਤ ਸਿੰਘ ਸਿੱਧੂ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਅੰਮ੍ਰਿਤਸਰ ਵਿਖੇ ਨਤਮਸਤਕ ਹੋਣ ਸਮੇਂ ਵੀ ਸ਼ਕਤੀ ਪ੍ਰਦਰਸ਼ਨ ਵਰਗਾ ਵਿਹਾਰ ਕੀਤਾ ਗਿਆ ਸੀ ਅਤੇ ਪਰਕਰਮਾਂ ਵਿਚ ਧੱਕੀ-ਮੁੱਕੀ ਹੋਣ ਨਾਲ ਸੰਗਤ ਨੂੰ ਭਾਰੀ ਮੁਸ਼ਕਲਾਂ ਆਈਆਂ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬ ਦੀ ਇਕ ਮਰਯਾਦਾ ਹੈ ਅਤੇ ਇਥੇ ਨਤਮਸਤਕ ਹੋਣ ਸਮੇਂ ਸਭ ਨੂੰ ਇਸ ਮਰਯਾਦਾ ਦਾ ਖ਼ਿਆਲ ਰੱਖਣਾ ਚਾਹੀਦਾ ਹੈ। ਨਵਜੋਤ ਸਿੰਘ ਸਿੱਧੂ ਗੁਰਦੁਆਰਾ ਸਾਹਿਬ ਅੰਦਰ ਪ੍ਰਧਾਨ ਦੀ ਹੈਸੀਅਤ ਨਾਲੋਂ ਇਕ ਸ਼ਰਧਾਲੂ ਦੀ ਤਰ੍ਹਾਂ ਪੁੱਜਣ ਅਤੇ ਆਪਣੇ ਸਾਥੀਆਂ ਨੂੰ ਮਨਮੱਤੀ ਕਾਰਵਾਈਆਂ ਕਰਨ ਤੋਂ ਵਰਜਣ। ਸਿੱਧੂ ਨੂੰ ਪ੍ਰਧਾਨਗੀ ਦੇ ਨਸ਼ੇ ਵਿਚ ਗੁਰ-ਅਸਥਾਨਾਂ ਦੀ ਮਰਯਾਦਾ ਦਾ ਉਲੰਘਣ ਕਰਨ ਤੋਂ ਗੁਰੇਜ਼ ਕਰਨਾ ਚਾਹੀਦਾ ਹੈ। ੨ ਅਗਸਤ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੁਰੂਕਸ਼ੇਤਰ ਵਿਚ ਆਰਐਸਐਸ ਦੇ ਲੋਕਾਂ ਵੱਲੋਂ ਕਕਾਰਾਂ ਦੀ ਤੌਹੀਨ ਦਾ ਲਿਆ ਸਖ਼ਤ ਨੋਟਿਸ

ਹਰਿਆਣਾ ਦੇ ਕੁਰੂਕਸ਼ੇਤਰ ਵਿਚ ਆਰਐਸਐਸ ਨਾਲ ਸਬੰਧਤ ਕੁਝ ਲੋਕਾਂ ਵੱਲੋਂ ਸਿੱਖ ਕਕਾਰਾਂ ਦੀ ਕੀਤੀ ਗਈ ਤੌਹੀਨ ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਖ਼ਤ ਨੋਟਿਸ ਲਿਆ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਆਰਐਸਐਸ ਨੂੰ ਕੋਈ ਹੱਕ ਨਹੀਂ ਹੈ ਕਿ ਉਹ ਸਿੱਖਾਂ ਦੇ ਪਾਵਨ ਕਕਾਰਾਂ ਨੂੰ ਮਜ਼ਾਕ ਦੇ ਤੌਰ 'ਤੇ ਲੈਣ ਅਤੇ ਸਿੱਖਾਂ ਦੀਆਂ ਭਾਵਨਾਵਾਂ ਭੜਕਾਉਣ ਵਾਲੀਆਂ ਕਾਰਵਾਈਆਂ ਕਰਨ। ਉਨ੍ਹਾਂ ਕਿਹਾ ਕਿ ਕੁਰੂਕਸ਼ੇਤਰ ਵਿਚ ਸਿਰ ਤੋਂ ਮੋਨੇ ਲੋਕਾਂ ਵੱਲੋਂ ਗਲ਼ਾਂ ਵਿਚ ਗਾਤਰੇ ਅਤੇ ਕਿਰਪਾਨਾਂ ਪਾ ਕੇ ਸਿੱਖਾਂ ਨੂੰ ਭੜਕਾਉਣ ਦੀ ਕੋਸ਼ਿਸ਼ ਕੀਤੀ ਹੈ। ਅਜਿਹੇ ਲੋਕਾਂ ਕਰਕੇ ਹੀ ਤਕਰਾਰ ਵਾਲਾ ਮਾਹੌਲ ਬਣਦਾ ਹੈ, ਜਦਕਿ ਸਰਕਾਰਾਂ ਖਾਮੋਸ਼ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅਜਿਹੀਆਂ ਆਪ-ਹੁਦਰੀਆਂ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਦੀ ਮਾਮਲੇ ਵਿਚ ਹਰਿਆਣਾ ਸਰਕਾਰ ਇਨ੍ਹਾਂ ਲੋਕਾਂ ਖਿਲਾਫ਼ ਸਖ਼ਤ ਕਾਰਵਾਈ ਕਰੇ, ਤਾਂ ਜੋ ਅੱਗੇ ਤੋਂ ਕੋਈ ਅਜਿਹਾ ਕਰਨ ਦੀ ਹਿੰਮਤ ਨਾ ਕਰੇ।

## ਓਲੰਪਿਕ ਖੇਡਾਂ 'ਚ ਵਧੀਆ ਪ੍ਰਦਰਸ਼ਨ ਵਾਲੇ ਖਿਡਾਰੀਆਂ ਨੂੰ ਬੀਬੀ ਜਗੀਰ ਕੌਰ ਨੇ ਦਿੱਤੀ ਵਧਾਈ

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਓਲੰਪਿਕ ਖੇਡਾਂ ਵਿਚ ਵਧੀਆ ਕਾਰਗੁਜ਼ਾਰੀ ਵਾਲੇ ਭਾਰਤੀ ਖਿਡਾਰੀਆਂ ਨੂੰ ਵਧਾਈ ਦਿੱਤੀ ਹੈ। ਉਨ੍ਹਾਂ ਆਖਿਆ ਕਿ ਭਾਰਤ ਦੀ ਲੜਕੀਆਂ ਅਤੇ ਲੜਕਿਆਂ ਦੀ ਹਾਕੀ ਟੀਮ ਨੇ ਬੇਹਤਰ ਕਾਰਗੁਜ਼ਾਰੀ ਦਿਖਾਉਂਦਿਆਂ ਸੈਮੀ ਫਾਈਨਲ ਵਿਚ ਜਗ੍ਹਾ ਬਣਾਈ ਹੈ ਅਤੇ ਇਸ ਵਿਚ ਖ਼ਾਸ ਕਰਕੇ ਪੰਜਾਬ ਦੇ ਖਿਡਾਰੀਆਂ ਦਾ ਵੱਡਾ ਯੋਗਦਾਨ ਰਿਹਾ ਹੈ। ਉਨ੍ਹਾਂ ਆਸ ਪ੍ਰਗਟਾਈ ਕਿ ਹਾਕੀ ਦੀਆਂ ਦੋਵੇਂ ਟੀਮਾਂ ਅਗਲੇ ਮੈਚਾਂ ਵਿਚ ਵੀ ਜਿੱਤ ਪ੍ਰਾਪਤ ਕਰਕੇ ਦੇਸ਼ ਦਾ ਨਾਂ ਉੱਚਾ ਕਰਨਗੀਆਂ। ਬੀਬੀ ਜਗੀਰ ਕੌਰ ਨੇ ਬੈਡਮਿੰਟਨ ਵਿਚ ਪੀ. ਵੀ. ਸਿੰਧੂ ਨੇ ਕਾਂਸੇ ਦਾ ਮੈਡਲ ਜਿੱਤਣ ਦੇ ਨਾਲ-ਨਾਲ ਡਿਸਕਸ ਥਰੋ ਵਿਚ ਕਮਲਪ੍ਰੀਤ ਕੌਰ ਵੱਲੋਂ ਕੀਤੀਆਂ ਪ੍ਰਾਪਤੀਆਂ ਨੂੰ ਸਲਾਹਿਆ।

## ਭਾਰਤੀ ਫ਼ੌਜ ਵਿਚ ਲੈਫਟੀਨੈਂਟ ਭਰਤੀ ਹੋਏ ਸਿੱਖ ਨੌਜੁਆਨ ਬਿਲਾਵਲ ਸਿੰਘ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਨਮਾਨ

ਅੰਮ੍ਰਿਤਸਰ- ਭਾਰਤੀ ਫ਼ੌਜ ਵਿਚ ਲੈਫਟੀਨੈਂਟ ਭਰਤੀ ਹੋਏ ਸਿੱਖ ਨੌਜੁਆਨ ਸ. ਬਿਲਾਵਲ ਸਿੰਘ

ਸੰਧੂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਰਿਵਾਰ ਸਮੇਤ ਨਤਮਸਤਕ ਹੋ ਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੁੱਜਣ 'ਤੇ ਸ. ਬਿਲਾਵਲ ਸਿੰਘ ਤੇ ਉਸ ਦੇ ਪਰਿਵਾਰਕ ਮੈਂਬਰਾਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ ਨੇ ਗੁਰੂ ਬਖ਼ਸ਼ਿਸ਼ ਸਿਰਪਾਓ ਅਤੇ ਸ੍ਰੀ ਦਰਬਾਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ. ਬਿਲਾਵਲ ਸਿੰਘ ਦੇ ਪਰਿਵਾਰ ਨੂੰ ਵਧਾਈ ਦਿੱਤੀ ਅਤੇ ਸਿੱਖ ਨੌਜੁਆਨ ਦੀ ਪ੍ਰਾਪਤੀ ਨੂੰ ਕੌਮ ਲਈ ਮਾਣ ਦੱਸਿਆ। ਉਨ੍ਹਾਂ ਕਿਹਾ ਕਿ ਬਿਲਾਵਲ ਸਿੰਘ ਵਰਗੇ ਸਿੱਖ ਨੌਜੁਆਨ ਸਿੱਖ ਕੌਮ ਦਾ ਮਾਣ ਵਧਾ ਰਹੇ ਹਨ, ਜਿਨ੍ਹਾਂ ਤੋਂ ਨੌਜੁਆਨਾਂ ਅਤੇ ਬੱਚਿਆਂ ਨੂੰ ਪ੍ਰੇਰਣਾ ਲੈਣੀ ਚਾਹੀਦੀ ਹੈ। ਇਸ ਦੌਰਾਨ ਸ. ਬਿਲਾਵਲ ਸਿੰਘ ਦੇ ਦਾਦਾ ਸ. ਕਰਨੈਲ ਸਿੰਘ ਨੇ ਸ਼੍ਰੋਮਣੀ ਕਮੇਟੀ ਵੱਲੋਂ ਮਿਲੇ ਮਾਨ-ਸਨਮਾਨ ਲਈ ਧੰਨਵਾਦ ਕੀਤਾ। ਜ਼ਿਕਰਯੋਗ ਹੈ ਕਿ ਸ੍ਰੀ ਅੰਮ੍ਰਿਤਸਰ ਦੇ ਪਿੰਡ ਮੱਲੂਨੰਗਲ ਦਾ ਨੌਜੁਆਨ ਬਿਲਾਵਲ ਸਿੰਘ ਸੰਧੂ ਹਾਲ ਹੀ ਵਿਚ ਭਾਰਤੀ ਫ਼ੌਜ ਵਿਚ ਲੈਫਟੀਨੈਂਟ ਭਰਤੀ ਹੋਇਆ ਹੈ। ਉਸ ਦੇ ਪਰਿਵਾਰਕ ਮੈਂਬਰਾਂ ਨੇ ਆਖਿਆ ਕਿ ਇਹ ਗੁਰੂ ਸਾਹਿਬ ਦੀ ਬਖ਼ਸ਼ਿਸ਼ ਸਦਕਾ ਹੀ ਸੰਭਵ ਹੋਇਆ ਹੈ। ਇਸ ਮੌਕੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪਰਵਾਈਜ਼ਰ ਸ. ਮੇਜਰ ਸਿੰਘ ਅਰਜਨ ਮਾਂਗਾ, ਸ. ਬਿਲਾਵਲ ਸਿੰਘ ਦੇ ਪਰਿਵਾਰਕ ਮੈਂਬਰਾਂ ਵਿੱਚੋਂ ਸ. ਕਰਨੈਲ ਸਿੰਘ, ਬੀਬੀ ਨਵਦੀਪ ਕੌਰ, ਬੀਬੀ ਸਰਗੁਣ ਕੌਰ, ਸ. ਰਾਜਵਿੰਦਰ ਸਿੰਘ ਰਾਜਾ ਲਦੇਹ, ਸ. ਹਰਜਿੰਦਰ ਸਿੰਘ ਮੱਲੂਨੰਗਲ, ਸ. ਗੁਰਵਿੰਦਰ ਸਿੰਘ ਆਦਿ ਮੌਜੂਦ ਸਨ। ੨ ਜੁਲਾਈ

## ਸ਼੍ਰੋਮਣੀ ਕਮੇਟੀ ਵੱਲੋਂ ਧਾਰਮਿਕ ਪ੍ਰੀਖਿਆ ਸਾਲ 2020-21 ਦਾ ਨਤੀਜਾ ਜਾਰੀ

ਅੰਮ੍ਰਿਤਸਰ- ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਪੂਰੇ ਭਾਰਤ ਦੇ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਵਿਚ ਗੁਰਬਾਣੀ, ਗੁਰਮਤਿ ਸਿਧਾਂਤਾਂ, ਸਿੱਖ ਰਹਿਤ ਮਰਯਾਦਾ ਅਤੇ ਸਿੱਖ-ਇਤਿਹਾਸ ਦਾ ਪ੍ਰਚਾਰ ਪ੍ਰਸਾਰ ਕਰਨ ਲਈ ਹਰ ਸਾਲ ਧਾਰਮਿਕ ਪ੍ਰੀਖਿਆ ਕਰਵਾਈ ਜਾਂਦੀ ਹੈ। ਇਸੇ ਤਹਿਤ ਫ਼ਰਵਰੀ ੨੦੨੧ ਵਿਚ ਧਾਰਮਿਕ ਪ੍ਰੀਖਿਆ ਲਈ ਗਈ ਸੀ। ਕੋਰੋਨਾ ਮਹਾਂਮਾਰੀ ਦੌਰਾਨ ਸਕੂਲ/ਕਾਲਜ ਬੰਦ ਹੋਣ ਦੇ ਬਾਵਜੂਦ ਸਕੂਲ/ਕਾਲਜ ਦੇ ਪ੍ਰਿੰਸੀਪਲ ਸਾਹਿਬਾਨ, ਧਾਰਮਿਕ ਅਧਿਆਪਕਾਂ ਅਤੇ ਪ੍ਰਚਾਰਕਾਂ ਦੀ ਪ੍ਰੇਰਨਾ ਸਦਕਾ ਇਸ ਸਾਲ ੧੩੪੧੮ ਵਿਦਿਆਰਥੀਆਂ ਨੇ ਧਾਰਮਿਕ ਪ੍ਰੀਖਿਆ ਵਿਚ ਹਿੱਸਾ ਲਿਆ। ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਧਾਰਮਿਕ ਪ੍ਰੀਖਿਆ ਵਿਚ ਭਾਗ ਲੈਣ ਵਾਲੇ ੧੦੯੨ ਵਿਦਿਆਰਥੀਆਂ ਨੇ ੭੦% ਤੋਂ ਉਪਰ ਅੰਕ ਪਰਾਪਤ ਕਰਕੇ ਵਜ਼ੀਫ਼ਾ ਪ੍ਰਾਪਤ ਕੀਤਾ ਹੈ। ਵਜ਼ੀਫ਼ਾ ਪ੍ਰਾਪਤ ਕਰਨ ਵਾਲੇ ਵਿਦਿਆਰਥੀਆਂ ਨੂੰ ਦਰਜੇ ਵਾਈਜ ੧੧੦੦/-, ੨੧੦੦/-, ੩੧੦੦/- ਅਤੇ ੪੧੦੦/- ਰੁਪਏ ਵਜ਼ੀਫ਼ਾ ਦਿੱਤਾ ਜਾਵੇਗਾ। ਇਸੇ ਤਰ੍ਹਾਂ ੨੦ ਵਿਦਿਆਰਥੀਆਂ ਨੇ ਪਹਿਲੀਆਂ ਤਿੰਨ ਉੱਚ ਪੁਜੀਸ਼ਨਾਂ ਪ੍ਰਾਪਤ ਕਰਕੇ ਮੈਰਿਟ ਵਿਚ ਸਥਾਨ ਹਾਸਲ ਕੀਤਾ ਹੈ, ਜਿਨ੍ਹਾਂ ਨੂੰ ੫੧੦੦/-, ੪੧੦੦/- ਅਤੇ ੩੧੦੦/- ਰੁਪਏ, ਵਿਸ਼ੇਸ਼ ਇਨਾਮ ਅਤੇ ਸਨਮਾਨ ਚਿੰਨ੍ਹ ਦੇ ਕੇ ਸਨਮਾਨਿਤ ਕੀਤਾ ਜਾਵੇਗਾ। ਇਸ ਤੋਂ ਇਲਾਵਾ ਮੈਰਿਟ ਵਿਚ ਆਏ ਵਿਦਿਆਰਥੀਆਂ ਨਾਲ ਸਬੰਧਤ ਸਕੂਲਾਂ ਦੇ ਪ੍ਰਿੰਸੀਪਲ ਅਤੇ ਧਾਰਮਿਕ ਅਧਿਆਪਕਾਂ ਨੂੰ ਵੀ ਸਨਮਾਨਿਤ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਵਿਦਿਆਰਥੀਆਂ ਨੂੰ ਉਤਸ਼ਾਹਿਤ ਕਰਨ ਲਈ ੬੦% ਤੋਂ ੬੯.੯%

ਤੱਕ ਅੰਕ ਪ੍ਰਾਪਤ ਕਰਨ ਵਾਲੇ ਬੱਚਿਆਂ ਨੂੰ ਵੀ ਮੈਡਲ ਦੇ ਕੇ ਸਨਮਾਨਿਤ ਕੀਤਾ ਜਾਵੇਗਾ।

ਧਾਰਮਿਕ ਪ੍ਰੀਖਿਆ ਦੇ ਨਤੀਜੇ ਬਾਰੇ ਜਾਣਕਾਰੀ ਦਿੰਦਿਆਂ ਉਨ੍ਹਾਂ ਦੱਸਿਆ ਕਿ ਪਹਿਲੇ ਦਰਜ਼ੇ ਵਿੱਚੋਂ ਗੁਰੂ ਗੋਬਿੰਦ ਸਿੰਘ ਕਾਨਵੈਂਟ ਸਕੂਲ ਸੁਹਾਵਾ ਤਰਨ ਤਾਰਨ ਦੀ ਵਿਦਿਆਰਥਣ ਅਮਰਬੀਰ ਕੌਰ ਤੇ ਭਾਈ ਨੰਦ ਲਾਲ ਪਬਲਿਕ ਸਕੂਲ ਸ੍ਰੀ ਅਨੰਦਪੁਰ ਸਾਹਿਬ ਦੀ ਵਿਦਿਆਰਥਣ ਤਰਨਜੀਤ ਕੌਰ ਨੇ ਪਹਿਲਾ ਸਥਾਨ ਪ੍ਰਾਪਤ ਕੀਤਾ। ਇਸੇ ਤਰ੍ਹਾਂ ਭਾਈ ਨੰਦ ਲਾਲ ਪਬਲਿਕ ਸਕੂਲ ਸ੍ਰੀ ਅਨੰਦਪੁਰ ਸਾਹਿਬ ਦੀ ਵਿਦਿਆਰਥਣ ਪ੍ਰਮਿੰਦਰ ਕੌਰ ਦੂਸਰਾ ਸਥਾਨ ਤੇ ਇਸੇ ਸਕੂਲ ਦੀਆਂ ਵਿਦਿਆਰਥਣਾਂ ਅਗਮਜੋਤ ਕੌਰ ਤੇ ਤਰਵਿੰਦਰ ਕੌਰ ਨੇ ਤੀਸਰਾ ਸਥਾਨ ਪ੍ਰਾਪਤ ਕੀਤਾ।

ਦੂਸਰੇ ਦਰਜ਼ੇ ਵਿੱਚੋਂ ਮਾਤਾ ਸਾਹਿਬ ਕੌਰ ਗਰਲਜ਼ ਸੀ: ਸੈਕੰ: ਸਕੂਲ ਗਹਿਲ ਬਰਨਾਲਾ ਦੀ ਵਿਦਿਆਰਥਣ ਸਿਮਰਨਜੀਤ ਕੌਰ ਤੇ ਖਾਲਸਾ ਕਾਲਜੀਏਟ ਸੀਨੀ: ਸੈਕੰ: ਸਕੂਲ ਗੜ੍ਹਦੀਵਾਲਾ ਦੀ ਵਿਦਿਆਰਥਣ ਗੁਰਨੂਪ ਕੌਰ ਨੇ ਪਹਿਲਾ ਸਥਾਨ ਪ੍ਰਾਪਤ ਕੀਤਾ। ਇਸੇ ਤਰ੍ਹਾਂ ਪੈਰਾਡਾਈਜ਼ ਪਬਲਿਕ ਸਕੂ.ਲ ਕੋਟ ਮਜਲਸ ਬਟਾਲਾ ਦੀ ਵਿਦਿਆਰਥਣ ਰਜ਼ਨੀਸ਼ ਕੌਰ, ਮਾਤਾ ਸਾਹਿਬ ਕੌਰ ਗਰਲਜ਼ ਸੀ: ਸੈਕੰ: ਸਕੂਲ ਗਹਿਲ ਦੀ ਵਿਦਿਆਰਥਣ ਕਿਰਨਵੀਰ ਕੌਰ ਤੇ ਨਵਨੀਤ ਪਬਲਿਕ ਸੀ: ਸੈਕੰ: ਸਕੂਲ ਨਰਮਾਣਾ (ਨਾਭਾ) ਦੀ ਵਿਦਿਆਰਥਣ ਹਰਸ਼ਿੰਦਰ ਕੌਰ ਨੇ ਦੂਸਰਾ ਅਤੇ ਨਵਨੀਤ ਪਬਲਿਕ ਸੀਨੀ: ਸੈਕੰ: ਸਕੂਲ ਨਰਮਾਣਾ ਨਾਭਾ ਦੀ ਵਿਦਿਆਰਥਣ ਸਿਮਰਤ ਕੌਰ ਤੇ ਜੈਸਮੀਨ ਕੌਰ, ਖਾਲਸਾ ਪਬਲਿਕ ਸੀਨੀ: ਸੈਕੰ: ਸਕੂਲ ਜੰਡ ਸਾਹਿਬ ਚਮਕੌਰ ਸਾਹਿਬ ਦੀ ਵਿਦਿਆਰਥਣ ਜਸਲੀਨ ਕੌਰ, ਬਾਬਾ ਬਾਬਾ ਗੁਰਮੁੱਖ ਸਿੰਘ ਬਾਬਾ ਉੱਤਮ ਸਿੰਘ ਸੀਨੀ: ਸੈਕੰ: ਸਕੂਲ ਖਡੂਰ ਸਾਹਿਬ ਤਰਨ ਤਾਰਨ ਦੀ ਵਿਦਿਆਰਥਣ ਕੋਮਲਪ੍ਰੀਤ ਕੌਰ ਨੇ ਤੀਜਾ ਸਥਾਨ ਪ੍ਰਾਪਤ ਕੀਤਾ।

ਤੀਜੇ ਦਰਜੇ ਵਿੱਚੋਂ ਗੁਰੂ ਨਾਨਕ ਕਾਲਜ ਮੋਗਾ ਦੀ ਵਿਦਿਆਰਥਣ ਕਰਮਪ੍ਰੀਤ ਕੌਰ ਨੇ ਪਹਿਲਾ, ਸੰਤ ਬਾਬਾ ਹਜ਼ਾਰਾ ਸਿੰਘ ਗਰਲਜ਼ ਕਾਲਜ ਨਿੱਕੇਘੁੰਮਣ ਦੀ ਵਿਦਿਆਰਥਣ ਕੋਮਲਪ੍ਰੀਤ ਕੌਰ ਨੇ ਦੂਜਾ ਤੇ ਗੁਰੂ ਅਰਜਨ ਦੇਵ ਖਾਲਸਾ ਕਾਲਜ ਚੋਹਲਾ ਸਾਹਿਬ ਦੇ ਵਿਦਿਆਰਥੀ ਸਹਿਜਪ੍ਰੀਤ ਸਿੰਘ ਨੇ ਤੀਜਾ ਸਥਾਨ ਪ੍ਰਾਪਤ ਕੀਤਾ। ਇਸੇ ਤਰ੍ਹਾਂ ਚੌਥੇ ਦਰਜੇ ਵਿੱਚੋਂ ਗੁਰੂ ਨਾਨਕ ਕਾਲਜ ਮੋਗਾ ਦੀ ਵਿਦਿਆਰਥਣ ਅੰਮ੍ਰਿਤਪਾਲ ਕੌਰ ਨੇ ਪਹਿਲਾ ਸਥਾਨ ਪ੍ਰਾਪਤ ਕੀਤਾ ਤੇ ਬਾਬਾ ਆਇਆ ਸਿੰਘ ਰਿਆੜਕੀ ਕਾਲਜ ਤੁਗਲਵਾਲਾ ਗੁਰਦਾਸਪੁਰ ਦੀ ਵਿਦਿਆਰਣ ਹਰਜੀਤ ਕੌਰ ਨੇ ਦੂਸਰਾ ਅਤੇ ਗੁਰੂ ਨਾਨਕ ਕਾਲਜ ਮੋਗਾ ਦੀ ਵਿਦਿਆਰਥਣ ਤਰਜਿੰਦਰ ਕੌਰ ਨੇ ਤੀਜਾ ਸਥਾਨ ਪ੍ਰਾਪਤ ਕੀਤਾ। ੮ ਜੁਲਾਈ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਸ਼ਹੀਦ ਭਾਈ ਮਨੀ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਮਨੀ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਅਸਥਾਨ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਕੁਲਦੀਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਪ੍ਰੇਮ ਸਿੰਘ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਗੁਰਦੁਆਰਾ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਲਿਆ। ਇਸ ਮੌਕੇ ਭਾਈ ਹਰਮਿੱਤਰ ਸਿੰਘ ਨੇ ਸੰਗਤ ਨਾਲ ਸ਼ਹੀਦ ਭਾਈ ਮਨੀ ਸਿੰਘ ਦਾ ਜੀਵਨ ਇਤਿਹਾਸ ਸਾਂਝਾ ਕਰਦਿਆਂ ਕਿਹਾ ਕਿ ਸ਼ਹੀਦ ਭਾਈ ਮਨੀ ਸਿੰਘ ਸਿੱਖ ਕੌਮ ਲਈ ਪ੍ਰੇਰਣਾ ਸਰੋਤ ਹਨ। ਉਨ੍ਹਾਂ ਕਿਹਾ ਕਿ ਭਾਈ ਸਾਹਿਬ ਜੀ ਨੇ ਸਿੱਖੀ ਦੀ ਚੜ੍ਹਦੀ

ਕਲਾ ਲਈ ਸ਼ਹਾਦਤ ਦੇਣੀ ਤਾਂ ਪ੍ਰਵਾਨ ਕੀਤੀ, ਪਰੰਤੂ ਦੁਸ਼ਮਣ ਦੀ ਈਨ ਨਾ ਮੰਨੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਸ਼ਹੀਦ ਭਾਈ ਮਨੀ ਸਿੰਘ ਜੀ ਦੀ ਸ਼ਹਾਦਤ ਨੂੰ ਪ੍ਰਨਾਮ ਕਰਦਿਆਂ ਸੰਗਤ ਨੂੰ ਪ੍ਰੇਰਣਾ ਕੀਤੀ ਕਿ ਉਹ ਆਪਣੇ ਬੱਚਿਆਂ ਨੂੰ ਸ਼ਹੀਦ ਭਾਈ ਮਨੀ ਸਿੰਘ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਉਣ ਅਤੇ ਬਾਣੀ ਅਤੇ ਬਾਣੇ ਦੇ ਧਾਰਨੀ ਬਨਾਉਣ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਨਿਰਵੈਲ ਸਿੰਘ, ਸ. ਸੁਖਬੀਰ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਨਰਿੰਦਰ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਅਤੇ ਸੰਗਤਾਂ ਮੌਜੂਦ ਸਨ। ੯ ਜੁਲਾਈ

## ਮਹਾਨਕੋਸ਼ ਛਾਪਣ ਤੋਂ ਪਹਿਲਾਂ ਪੰਜਾਬੀ ਯੂਨੀਵਰਸਿਟੀ ਸ਼੍ਰੋਮਣੀ ਕਮੇਟੀ ਨਾਲ ਕਰੇ ਰਾਬਤਾ ਕਾਇਮ

ਅੰਮ੍ਰਿਤਸਰ- ਅੰਗਰੇਜ਼ੀ ਟ੍ਰਿਬਿਊਨ 'ਚ ਭਾਈ ਕਾਨ੍ਹ ਸਿੰਘ ਨਾਭਾ ਰਚਿਤ ਮਹਾਨ ਕੋਸ਼ ਦੇ ਸਬੰਧ ਵਿਚ ਛਪੀ ਖ਼ਬਰ ਬਾਰੇ ਗੱਲ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬੀ ਯੂਨੀਵਰਸਿਟੀ ਦੇ ਵਾਇਸ ਚਾਂਸਲਰ ਨੂੰ ਕਿਹਾ ਕਿ ਮਹਾਨਕੋਸ਼ ਛਾਪਣ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਨਾਲ ਰਾਬਤਾ ਕਾਇਮ ਕੀਤਾ ਜਾਵੇ। ਉਨ੍ਹਾਂ ਕਿਹਾ ਕਿ ਪੰਜਾਬੀ ਯੂਨੀਵਰਸਿਟੀ ਪਟਿਆਲਾ ਵੱਲੋਂ ਮਹਾਨਕੋਸ਼ ਦੀ ਦੁਬਾਰਾ ਛਪਾਈ ਸਮੇਂ ਬਹੁਤ ਸਾਰੀਆਂ ਗਲਤੀਆਂ ਉਜਾਗਰ ਹੋਈਆਂ ਸਨ, ਜਿਸ 'ਤੇ ਸ਼੍ਰੋਮਣੀ ਕਮੇਟੀ ਅਤੇ ਸੰਗਤਾਂ ਦੇ ਇਤਰਾਜ਼ ਤੋਂ ਬਾਅਦ ਪੰਜਾਬ ਅਤੇ ਹਰਿਆਣਾ ਹਾਈਕੋਰਟ ਵੱਲੋਂ ਇਸ ਦੀ ਵਿਕਰੀ 'ਤੇ ਰੋਕ ਲਗਾ ਦਿੱਤੀ ਗਈ ਸੀ। ਬਾਅਦ ਵਿਚ ਯੂਨੀਵਰਸਿਟੀ ਵੱਲੋਂ ਇਸ ਨੂੰ ਪੂਰੀ ਤਰ੍ਹਾਂ ਖ਼ਤਮ ਕਰਨ ਦਾ ਫੈਸਲਾ ਹੋਇਆ ਸੀ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਈ ਕਾਨ੍ਹ ਸਿੰਘ ਨਾਭਾ ਜੀ ਦਾ ਮਹਾਨਕੋਸ਼ ਸਿੱਖ ਜਗਤ ਨਾਲ ਸਬੰਧਤ ਅਹਿਮ ਦਸਤਾਵੇਜ਼ ਹੈ, ਜਿਸ ਵਿਚ ਗੁਰਮਤਿ ਦੇ ਸਿਧਾਂਤ ਅਨੁਸਾਰ ਵੱਖ-ਵੱਖ ਵਿਸ਼ਿਆਂ ਬਾਰੇ ਜ਼ਿਕਰ ਹੈ। ਇਹ ਸਿੱਖ ਕੌਮ ਦੀ ਵਿਰਾਸਤ ਹੈ ਅਤੇ ਇਸ ਦਾ ਮੂਲ ਰੂਪ ਵਿਚ ਸੁਰੱਖਿਅਤ ਰਹਿਣਾ ਜ਼ਰੂਰੀ ਹੈ। ਉਨ੍ਹਾਂ ਕਿਹਾ ਕਿ ਪੰਜਾਬੀ ਯੂਨੀਵਰਸਿਟੀ ਨੂੰ ਮਹਾਨਕੋਸ਼ ਦਾ ਕੰਮ ਕਰਨ ਅਤੇ ਇਸ ਨੂੰ ਮੁੜ ਛਾਪਣ ਲਈ ਸ਼੍ਰੋਮਣੀ ਕਮੇਟੀ ਨਾਲ ਰਾਬਤਾ ਕਾਇਮ ਕਰਨਾ ਚਾਹੀਦਾ ਹੈ, ਤਾਂ ਜੋ ਭਵਿੱਖ ਵਿਚ ਕਿਸੇ ਵੀ ਤਰ੍ਹਾਂ ਦੇ ਵਿਵਾਦ ਤੋਂ ਬਚਿਆ ਜਾ ਸਕੇ। ੧੩ ਜੁਲਾਈ

## ਰਮਾਇਣ ਨਾਲ ਦਸਵੇਂ ਪਾਤਸ਼ਾਹ ਦਾ ਨਾਂ ਜੋੜਨਾ ਮੰਦਭਾਗਾ-ਮੁੱਖ ਸਕੱਤਰ

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਨਾਮ ਨਾਲ ਰਮਾਇਣ ਨੂੰ ਜੋੜ ਕੇ ਪੇਸ਼ ਕਰਨ ਨਾਲ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚੀ ਹੈ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਇਕ ਪ੍ਰੈੱਸ ਬਿਆਨ ਵਿਚ ਕੀਤਾ। ਉਨ੍ਹਾਂ ਕਿਹਾ ਕਿ ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਕੋਈ ਰਮਾਇਣ ਨਹੀਂ ਲਿਖੀ,

ਪਰੰਤੂ ਕੁਝ ਲੋਕ ਉਨ੍ਹਾਂ ਦੇ ਨਾਮ ਨਾਲ ਰਮਾਇਣ ਨੂੰ ਜੋੜ ਕੇ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾ ਰਹੇ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਦਸਮ ਗ੍ਰੰਥ ਅੰਦਰ ਚੌਬੀਸ ਅਵਤਾਰ ਵਾਲੇ ਖੰਡ ਵਿਚ ਵੱਖ-ਵੱਖ ਸਨਾਤਨ ਚੌਵੀ ਅਵਤਾਰਾਂ ਵਿੱਚੋਂ ਇਕ ਰਾਮਾਵਤਾਰ ਦੀ ਗੱਲ ਕੀਤੀ ਹੈ। ਉਨ੍ਹਾਂ ਕਿਹਾ ਕਿ ਇਸ ਵਿਚ ਕੇਵਲ ਪਾਤਰ ਰਮਾਇਣ ਵਾਲੇ ਹਨ, ਪਰ ਯੁੱਧ ਵਿਧਾਨ, ਵਿਵਰਣ ਅਤੇ ਸਰੂਪ ਬਿਲਕੁਲ ਅਲੱਗ ਹੈ। ਉਨ੍ਹਾਂ ਕਿਹਾ ਕਿ ਰਾਮ ਮੰਦਰ ਦੀ ਨੀਂਹ ਰੱਖਣ ਸਮੇਂ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੇ ਦਸਵੇਂ ਪਾਤਸ਼ਾਹ ਵੱਲੋਂ ਲਿਖੀ ਰਮਾਇਣ ਦਾ ਜ਼ਿਕਰ ਕੀਤਾ ਸੀ, ਜਿਸ ਦਾ ਸਿੱਖ ਸੰਸਥਾਵਾਂ ਅਤੇ ਵਿਦਵਾਨਾਂ ਵੱਲੋਂ ਭਾਰੀ ਵਿਰੋਧ ਹੋਇਆ ਸੀ। ਉਨ੍ਹਾਂ ਇਸ ਪੁਸਤਕ 'ਤੇ ਤੁਰੰਤ ਰੋਕ ਲਗਾਉਣ ਦੀ ਮੰਗ ਕਰਦਿਆਂ ਸੰਗਤਾਂ ਨੂੰ ਸੁਚੇਤ ਹੋਣ ਦੀ ਅਪੀਲ ਵੀ ਕੀਤੀ।

## ਡੇਰਾ ਸਿਰਸਾ ਮੁਖੀ ਨੂੰ ਬਚਾਉਣ ਦੇ ਯਤਨ ਨਾ ਕਰੇ ਪੰਜਾਬ ਸਰਕਾਰ- ਸ਼੍ਰੋਮਣੀ ਕਮੇਟੀ ਅਹੁਦੇਦਾਰ

ਅੰਮ੍ਰਿਤਸਰ- ਬਰਗਾੜੀ ਵਿਖੇ ਸਾਲ ੨੦੧੫ ਵਿਚ ਹੋਈ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੇ ਮਾਮਲੇ 'ਚ ਪੇਸ਼ ਕੀਤੇ ਚਲਾਨ ਵਿਚ ਸਿੱਟ ਵੱਲੋਂ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਦਾ ਨਾਂ ਬਾਹਰ ਰੱਖਣ ਦੀ ਨਿੰਦਾ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਨੇ ਪੰਜਾਬ ਦੀ ਮੌਜੂਦਾ ਕਾਂਗਰਸ ਸਰਕਾਰ ਦੀ ਰਾਜਸੀ ਮਨਸ਼ਾ 'ਤੇ ਸਵਾਲ ਖੜ੍ਹੇ ਕੀਤੇ ਹਨ। ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਨੇ ਕਿਹਾ ਕਿ ਪੰਜਾਬ ਸਰਕਾਰ ਦੀ ਨਵੀਂ ਸਿੱਟ ਵੀ ਕਾਂਗਰਸ ਦਾ ਏਜੰਡਾ ਲਾਗੂ ਕਰਨਾ ਚਾਹੁੰਦੀ ਹੈ ਅਤੇ ਆਉਂਦੀਆਂ ਵਿਧਾਨ ਸਭਾ ਚੋਣਾਂ ਨੂੰ ਮੁੱਖ ਰੱਖ ਕੇ ਜਾਂਚ ਅੱਗੇ ਵਧਾ ਰਹੀ ਹੈ। ਸ਼੍ਰੋਮਣੀ ਕਮੇਟੀ ਆਗੂਆਂ ਨੇ ਕਿਹਾ ਕਿ ਡੇਰਾ ਸਿਰਸਾ ਦੇ ਮੁਖੀ ਗੁਰਮੀਤ ਰਾਮ ਰਹੀਮ ਨੂੰ ਐਫਆਈਆਰ ੧੨੮ ਤਹਿਤ ਪੇਸ਼ ਕੀਤੇ ਗਏ ਚਲਾਨ ਵਿੱਚੋਂ ਬਾਹਰ ਰੱਖਣਾ ਹੈਰਾਨੀਜਨਕ ਹੋਣ ਦੇ ਨਾਲ-ਨਾਲ ਪੱਖਪਾਤੀ ਰਵੱਈਏ ਨੂੰ ਦਰਸਾਉਂਦਾ ਹੈ। ਉਨ੍ਹਾਂ ਕਿਹਾ ਕਿ ਬੇਅਦਬੀ ਮਾਮਲਿਆਂ ਵਿਚ ਗ੍ਰਿਫ਼ਤਾਰ ਕੀਤੇ ਗਏ ਡੇਰਾ ਪ੍ਰੇਮੀਆਂ ਦੇ ਬਿਆਨਾਂ ਦੇ ਅਧਾਰ 'ਤੇ ਗੁਰਮੀਤ ਰਾਮ ਰਹੀਮ ਦਾ ਨਾਂ ਐਫਆਈਆਰ ਵਿਚ ਸ਼ਾਮਲ ਹੋਇਆ ਸੀ, ਪਰੰਤੂ ਹੁਣ ਚਲਾਨ ਪੇਸ਼ ਕਰਨ ਸਮੇਂ ਉਸ ਨੂੰ ਬਚਾਉਣ ਲਈ ਸਿੱਟ ਦੀ ਕਾਰਵਾਈ ਸਰਕਾਰ ਦੀ ਮਨਸ਼ਾ ਨੂੰ ਸਾਫ਼ ਕਰ ਰਹੀ ਹੈ। ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਨੇ ਕਿਹਾ ਕਿ ਭਾਵੇਂ ਸਿੱਟ ਮੁਖੀ ਵੱਲੋਂ ਮਾਮਲਾ ਸੁਰਖ਼ ਹੋਣ ਮਗਰੋਂ ਆਪਣਾ ਸਪੱਸ਼ਟੀਕਰਨ ਦਿੱਤਾ ਗਿਆ ਹੈ, ਪਰੰਤੂ ਇਹ ਸਿੱਖ ਸੰਗਤਾਂ ਨੂੰ ਗੁੰਮਰਾਹ ਕਰਨ ਵਾਲਾ ਬਿਆਨ ਹੈ। ਉਨ੍ਹਾਂ ਕਿਹਾ ਕਿ ਪਹਿਲਾਂ ਚਲਾਨ ਸਮੇਂ ਡੇਰਾ ਮੁਖੀ ਨੂੰ ਬਾਹਰ ਹੀ ਕਿਉਂ ਰੱਖਿਆ ਗਿਆ। ਸ਼੍ਰੋਮਣੀ ਕਮੇਟੀ ਦੇ ਇਨ੍ਹਾਂ ਅਹੁਦੇਦਾਰਾਂ ਨੇ ਪੰਜਾਬ ਦੀ ਮੌਜੂਦਾ ਕਾਂਗਰਸ ਸਰਕਾਰ ਨੂੰ ਬੇਅਦਬੀ ਮਾਮਲਿਆਂ 'ਤੇ ਸਿਆਸਤ ਨਾ ਕਰਨ ਦੀ ਸਲਾਹ ਦਿੰਦਿਆਂ ਕਿਹਾ ਕਿ ਇਹ ਸਿੱਖਾਂ ਲਈ ਬੇਹੱਦ ਸੰਜੀਦਾ ਮਾਮਲਾ ਹੈ ਅਤੇ ਇਸ ਦੀ ਜਾਂਚ 'ਤੇ ਰਾਜਨੀਤੀ ਨਹੀਂ ਕੀਤੀ ਜਾਣੀ ਚਾਹੀਦੀ। ਉਨ੍ਹਾਂ ਕਿਹਾ ਕਿ ਸਿੱਟ ਨੂੰ ਆਪਣੇ ਹਿਸਾਬ ਨਾਲ ਚਲਾਉਣਾ ਸਰਕਾਰ ਦੀ ਮਾੜੀ ਮਨਸ਼ਾ ਦਾ ਪ੍ਰਗਟਾਵਾ ਹੈ। ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਵੀ ਡੇਰਾ ਮੁਖੀ ਨੂੰ ਬਚਾਉਣ ਲਈ ਸਰਕਾਰ ਦੀ ਸਰਪ੍ਰਸਤੀ 'ਚ ਚੱਲ ਰਹੀ ਸਿੱਟ ਦੀ ਕਾਰਗੁਜ਼ਾਰੀ 'ਤੇ ਬੀਤੇ ਕੱਲ੍ਹ ਸਵਾਲ ਚੁੱਕੇ ਸਨ। ਉਨ੍ਹਾਂ ਕਿਹਾ ਸੀ ਕਿ ਸਰਕਾਰ ਨੂੰ ਆਪਣਾ ਰਾਜਸੀ ਮਨੋਰਥ ਸਿੱਧ ਕਰਨ ਤੋਂ ਬਾਜ ਆਉਣਾ ਚਾਹੀਦਾ ਹੈ ਅਤੇ ਗੁਰਮੀਤ ਰਾਮ ਰਹੀਮ ਨਾਲ ਕਿਸੇ ਤਰ੍ਹਾਂ ਦੀ ਹਮਦਰਦੀ ਨਹੀਂ ਰੱਖਣੀ ਚਾਹੀਦੀ। ਇਸ ਤੋਂ ਇਲਾਵਾ ਸ੍ਰੀ ਅਕਾਲ ਤਖ਼ਤ ਸਾਹਿਬ

ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਵੀ ਬੇਅਦਬੀ ਮਾਮਲਿਆਂ 'ਤੇ ਰਾਜਨੀਤੀ ਨਾ ਕਰਨ ਦੀ ਗੱਲ ਆਖੀ ਸੀ ਅਤੇ ਦੋਸ਼ੀਆਂ ਨੂੰ ਸਜ਼ਾਵਾਂ ਦੇਣ ਲਈ ਕਿਹਾ ਸੀ। ੧੫ ਜੁਲਾਈ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਸ਼ਹੀਦ ਭਾਈ ਤਾਰੂ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਮਨਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਦਾ ਸ਼ਹੀਦੀ ਦਿਹਾੜਾ ਸ਼ਰਧਾ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਦੀਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ, ਅਰਦਾਸ ਭਾਈ ਸੁਖਦੇਵ ਸਿੰਘ ਵੱਲੋਂ ਕੀਤੀ ਗਈ ਤੇ ਸੰਗਤਾਂ ਨੂੰ ਪਾਵਨ ਹੁਕਮਨਾਮਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ। ਇਸ ਮੌਕੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਭਾਈ ਹਰਮਿੱਤਰ ਸਿੰਘ ਨੇ ਸ਼ਹੀਦ ਭਾਈ ਤਾਰੂ ਸਿੰਘ ਦੇ ਇਤਿਹਾਸ ਤੋਂ ਸੰਗਤ ਨੂੰ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਦਾ ਜੀਵਨ ਸਾਡੇ ਲਈ ਪ੍ਰੇਰਨਾ ਸਰੋਤ ਹੈ। ਅਣਖੀ ਤੇ ਸਿਦਕੀ ਸਿੱਖ ਭਾਈ ਤਾਰੂ ਸਿੰਘ ਜੀ ਨੇ ਗੁਰੂ ਸਾਹਿਬਾਨ ਵੱਲੋਂ ਦਰਸਾਏ ਮਾਰਗ 'ਤੇ ਚਲਦਿਆਂ, ਸਿੱਖੀ ਕੇਸਾਂ ਸਵਾਸਾਂ ਨਾਲ ਨਿਭਾਈ। ਉਨ੍ਹਾਂ ਕਿਹਾ ਕਿ ਭਾਈ ਤਾਰੂ ਸਿੰਘ ਦਾ ਜੀਵਨ ਇਕ ਮਿਸਾਲ ਹੈ, ਜਿਸ ਤੋਂ ਨੌਜਵਾਨੀ ਨੂੰ ਪ੍ਰੇਰਣਾ ਲੈਣੀ ਚਾਹੀਦੀ ਹੈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਨੇ ਸੰਗਤਾਂ ਅਤੇ ਖ਼ਾਸਕਰ ਨੌਜੁਆਨੀ ਨੂੰ ਅਪੀਲ ਕਰਦਿਆਂ ਕਿਹਾ ਕਿ ਉਹ ਸ਼ਹੀਦ ਭਾਈ ਤਾਰੂ ਸਿੰਘ ਦੇ ਜੀਵਨ ਤੋਂ ਸੇਧ ਲੈਂਦਿਆਂ ਸਿੱਖੀ ਸਰੂਪ ਵਿਚ ਪ੍ਰਪੱਕ ਰਹਿਣ ਅਤੇ ਅੰਮ੍ਰਿਤਪਾਨ ਕਰਕੇ ਗੁਰੂ ਸਾਹਿਬ ਦੀਆਂ ਖੁਸ਼ੀਆਂ ਪ੍ਰਾਪਤ ਕਰਨ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਤੋਂ ਇਲਾਵਾ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਨਿਰਵੈਲ ਸਿੰਘ, ਸ. ਸੁਖਬੀਰ ਸਿੰਘ, ਮੈਨੇਜਰ ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁੱਖੀ, ਸ. ਨਿਸ਼ਾਨ ਸਿੰਘ, ਸਮੇਤ ਸੰਗਤਾਂ ਹਾਜ਼ਰ ਸਨ। ੧੯ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਜਥੇਦਾਰ ਤੇਜਾ ਸਿੰਘ ਸਮੁੰਦਰੀ ਦੀ ਯਾਦ 'ਚ ਗੁਰਮਤਿ ਸਮਾਗਮ

ਅੰਮ੍ਰਿਤਸਰ- ਗੁਰਦੁਆਰਾ ਸੁਧਾਰ ਲਹਿਰ ਦੇ ਸਿਰਕੱਢ ਆਗੂ ਸ. ਤੇਜਾ ਸਿੰਘ ਸਮੁੰਦਰੀ ਦੀ ਬਰਸੀ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਉਨ੍ਹਾਂ ਦੀ ਯਾਦ ਵਿਚ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸਮਾਗਮ ਆਯੋਜਿਤ ਕੀਤਾ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਵਿਚ ਕੀਤੇ ਗਏ ਇਸ ਸਮਾਗਮ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਕੀਰਤ ਸਿੰਘ ਅਤੇ ਭਾਈ ਕੁਲਦੀਪ ਸਿੰਘ ਦੇ ਜਥਿਆਂ ਨੇ ਇਲਾਹੀ ਗੁਰਬਾਣੀ ਦਾ ਕੀਰਤਨ ਸਰਵਣ ਕਰਵਾਇਆ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਲਿਆ।

ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ

ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੈਂਬਰ ਬੀਬੀ ਕਿਰਨਜੋਤ ਕੌਰ ਅਤੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਸ. ਤੇਜਾ ਸਿੰਘ ਸਮੁੰਦਰੀ ਦੇ ਜੀਵਨ ਅਤੇ ਉਨ੍ਹਾਂ ਦੀ ਪੰਥਕ ਦੇਣ ਬਾਰੇ ਵਿਚਾਰ ਸਾਂਝੇ ਕੀਤੇ। ਸ. ਸੁਰਜੀਤ ਸਿੰਘ ਭਿੱਟੇਵੱਡ ਨੇ ਕਿਹਾ ਕਿ ਸ. ਤੇਜਾ ਸਿੰਘ ਸਮੁੰਦਰੀ ਨੇ ਪੰਥਕ ਖੇਤਰ ਵਿਚ ਅਹਿਮ ਜ਼ਿੰਮੇਵਾਰੀਆਂ ਨਿਭਾਈਆਂ ਅਤੇ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਵਿਚ ਵੀ ਉਨ੍ਹਾਂ ਦਾ ਵੱਡਾ ਯੋਗਦਾਨ ਸੀ। ਉਨ੍ਹਾਂ ਕਿਹਾ ਕਿ ਸਿੱਖ ਪੰਥ ਲਈ ਸਮਰਪਿਤ ਰਹੇ ਇਸ ਮਹਾਨ ਆਗੂ ਦਾ ਪੰਥਕ ਅਤੇ ਸ਼ਖ਼ਸੀ ਜੀਵਨ ਸਿੱਖ ਕੌਮ ਲਈ ਰਾਹ ਦਸੇਰਾ ਹੈ।

ਇਸ ਮੌਕੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਕਿਹਾ ਕਿ ਸਿੱਖ ਧਰਮ ਦਾ ਦੂਜਿਆਂ ਨਾਲੋਂ ਇਹ ਫਰਕ ਹੈ ਕਿ ਅਸੀਂ ਕੌਮ ਲਈ ਲੜਣ ਵਾਲੇ ਆਗੂਆਂ ਨੂੰ ਸ਼ਰਧਾ ਨਾਲ ਯਾਦ ਕਰਦੇ ਹਾਂ। ਉਨ੍ਹਾਂ ਕਿਹਾ ਕਿ ਸਾਡੇ ਵਡੇਰਿਆਂ ਨੇ ਕੁਰਬਾਨੀਆਂ ਕਰਕੇ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਕੀਤੀ ਸੀ, ਜਿਸ ਵਿਚ ਸ. ਤੇਜਾ ਸਿੰਘ ਸਮੁੰਦਰੀ ਦਾ ਅਹਿਮ ਯੋਗਦਾਨ ਸੀ। ਜਥੇਦਾਰ ਤੇਜਾ ਸਿੰਘ ਦੀ ਮਹਾਨ ਦੇਣ ਕਰਕੇ ਕੌਮ ਉਨ੍ਹਾਂ ਦਾ ਅਥਾਹ ਸਤਿਕਾਰ ਕਰਦੀ ਹੈ। ਸ. ਸਿਆਲਕਾ ਨੇ ਕੌਮ ਨੂੰ ਵਰਤਮਾਨ ਚੁਣੌਤੀਆਂ ਦੇ ਮੁਕਾਬਲੇ ਲਈ ਨੌਜਵਾਨ ਪੀੜ੍ਹੀ ਨੂੰ ਸ. ਤੇਜਾ ਸਿੰਘ ਸਮੁੰਦਰੀ ਵਰਗੇ ਸਿੱਖਾਂ ਦੇ ਜੀਵਨ ਤੋਂ ਪ੍ਰੇਰਨਾ ਲੈਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਅੱਜ ਕੁਝ ਲੋਕ ਸਿੱਖ ਸੰਸਥਾਵਾਂ ਨੂੰ ਨੁਕਸਾਨ ਪਹੁੰਚਾਉਣਾ ਚਾਹੁੰਦੇ ਹਨ, ਜਿਨ੍ਹਾਂ ਦੇ ਮਨਸੂਬਿਆਂ ਨੂੰ ਪਛਾਨਣ ਦੀ ਲੋੜ ਹੈ।

ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਬੋਧਨ ਹੁੰਦਿਆਂ ਕਿਹਾ ਕਿ ਸ. ਤੇਜਾ ਸਿੰਘ ਸਮੁੰਦਰੀ ਨੇ ਕੇਵਲ ੪੪ ਕੁ ਸਾਲ ਦੀ ਉਮਰ ਵਿਚ ਪੰਥਕ ਖੇਤਰ ਵਿਚ ਵੱਡੇ ਕਾਰਜ਼ ਕੀਤੇ। ਸ. ਤੇਜਾ ਸਿੰਘ ਵੱਲੋਂ ਐਜੂਕੇਸ਼ਨ ਦੇ ਖੇਤਰ ਵਿਚ ਵੀ ਅਹਿਮ ਯੋਗਦਾਨ ਪਾਇਆ ਗਿਆ। ਉਨ੍ਹਾਂ ਕਿਹਾ ਕਿ ਸ. ਤੇਜਾ ਸਿੰਘ ਜਿਹੇ ਅਨੇਕਾਂ ਸੂਰਮਿਆਂ ਨੇ ਆਪਣਾ ਲਾਹੂ ਡੋਲ ਕੇ ਸਿੱਖ ਕੌਮ ਦੀ ਸੇਵਾ ਕੀਤੀ ਹੈ ਅਤੇ ਉਨ੍ਹਾਂ ਦੀ ਸੋਚ 'ਤੇ ਪਹਿਰਾ ਦੇਣਾ ਸਮੇਂ ਦੀ ਲੋੜ ਹੈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਕਿਰਨਜੋਤ ਕੌਰ ਨੇ ਜਥੇਦਾਰ ਤੇਜਾ ਸਿੰਘ ਸਮੁੰਦਰੀ ਅਤੇ ਮਾਸਟਰ ਤਾਰਾ ਸਿੰਘ ਦੇ ਆਪਸੀ ਰਿਸ਼ਤਿਆਂ ਅਤੇ ਪੰਥਪ੍ਰਸਤੀ ਬਾਰੇ ਵਿਚਾਰ ਸਾਂਝੇ ਕੀਤੇ। ਸਮਾਗਮ ਸਮੇਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਰਾਮ ਸਿੰਘ, ਸ. ਗੁਰਮੀਤ ਸਿੰਘ ਬੂਹ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਕਿਰਨਜੋਤ ਕੌਰ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਮੀਤ ਸਿੰਘ ਬੁੱਟਰ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਓਐਸਡੀ ਸ. ਸਤਬੀਰ ਸਿੰਘ ਧਾਮੀ ਸਮੇਤ ਸ਼੍ਰੋਮਣੀ ਕਮੇਟੀ ਦਾ ਸਟਾਫ ਹਾਜ਼ਰ ਸੀ। ੧੭ ਜੁਲਾਈ

# ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ਼ਰਧਾ ਨਾਲ ਮਨਾਇਆ ਛੇਵੇਂ ਪਾਤਸ਼ਾਹ ਦਾ ਮੀਰੀ ਪੀਰੀ ਦਿਵਸ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ਮੀਰੀ ਪੀਰੀ ਦਿਵਸ ਮੌਕੇ ਸ਼੍ਰੋਮਣੀ

ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ, ਜਿਸ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਹਰਭਿੰਦਰ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ ਅਤੇ ਅਰਦਾਸ ਭਾਈ ਸੁਲਤਾਨ ਸਿੰਘ ਨੇ ਕੀਤੀ। ਪਾਵਨ ਹੁਕਮਨਾਮੇ ਮਗਰੋਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਮੀਰੀ ਪੀਰੀ ਦਿਹਾੜੇ ਦਾ ਇਤਿਹਾਸ ਸਾਂਝਾ ਕਰਦਿਆਂ ਸੰਗਤ ਨੂੰ ਗੁਰੂ ਸਾਹਿਬ ਵੱਲੋਂ ਦਰਸਾਏ ਮਾਰਗ 'ਤੇ ਚੱਲਣ ਦੀ ਪ੍ਰੇਰਣਾ ਕੀਤੀ।

ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਮੀਰੀ ਪੀਰੀ ਦਿਵਸ ਦੀ ਵਧਾਈ ਦਿੰਦਿਆਂ ਕਿਹਾ ਕਿ ਸਿੱਖ ਕੌਮ ਅੰਦਰ ਇਹ ਸਿਧਾਂਤ ਭਗਤੀ ਅਤੇ ਸ਼ਕਤੀ ਦਾ ਸੁਮੇਲ ਹੈ, ਜਿਸ ਦਾ ਦੁਨੀਆਂ ਦੇ ਧਾਰਮਿਕ ਇਤਿਹਾਸ ਅੰਦਰ ਵੱਡਾ ਮਹੱਤਵ ਹੈ। ਉਨ੍ਹਾਂ ਕਿਹਾ ਕਿ ਛੇਵੇਂ ਪਾਤਸ਼ਾਹ ਵੱਲੋਂ ਸਿੱਖ ਕੌਮ ਨੂੰ ਮੀਰੀ ਪੀਰੀ ਦੇ ਸਿਧਾਂਤ ਨਾਲ ਜੋੜ ਕੇ ਜੋ ਮਾਰਗ ਦਿਖਾਇਆ ਗਿਆ, ਉਹ ਅਧਿਆਤਮ ਨਾਲ ਜੁੜਨ ਦੇ ਨਾਲ-ਨਾਲ ਮਜਲੂਮਾਂ ਦੀ ਰੱਖਿਆ ਕਰਨ ਵਾਲਾ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਆਖਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਮੀਰੀ ਪੀਰੀ ਦੀ ਅਵਾਜ਼ ਸਮੇਂ ਦੀ ਜਾਲਮ ਮੁਗਲ ਹਕੂਮਤ ਦੀ ਜੜ੍ਹਾਂ ਹਲਾਉਣ ਵਾਲੀ ਸਾਬਤ ਹੋਈ। ਇਸ ਨੇ ਸ਼ਕਤੀਸ਼ਾਲੀ ਅਤੇ ਨਿਰਦਈ ਹਕੂਮਤ ਦੇ ਜ਼ੁਲਮਾਂ ਦਾ ਮੁਕਾਬਲਾ ਕੀਤਾ, ਜਿਸ ਨਾਲ ਲੋਕਾਂ ਦੀ ਕਾਇਰਤਾ ਵਾਲੀ ਸੋਚ ਬਦਲੀ ਤੇ ਉਹ ਗੁਲਾਮ ਜੀਵਨ ਵਿੱਚੋਂ ਬਾਹਰ ਆਏ। ਇਹੋ ਕਾਰਨ ਸੀ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਹਕੂਮਤਾਂ ਵੱਲੋਂ ਸਦਾ ਚੁਣੌਤੀ ਦਿੱਤੀ ਜਾਂਦੀ ਰਹੀ। ਉਨ੍ਹਾਂ ਸਿੱਖ ਕੌਮ ਨੂੰ ਗੁਰੂ ਸਾਹਿਬ ਦੇ ਇਸ ਮਾਨਮੱਤੇ ਸਿਧਾਂਤ ਨਾਲ ਜੁੜ ਕੇ ਬਾਣੀ ਅਤੇ ਬਾਣੇ ਦੇ ਧਾਰਨੀ ਬਣਨ ਦੀ ਅਪੀਲ ਕੀਤੀ ਅਤੇ ਆਪਣੀਆਂ ਰਵਾਇਤਾਂ ਤੇ ਪ੍ਰੰਪਰਾਵਾਂ 'ਤੇ ਪਹਿਰਾ ਦੇਣ ਲਈ ਆਖਿਆ।

ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੁਸ਼ੋਭਿਤ ਗੁਰੂ ਸਾਹਿਬ ਦੀਆਂ ਇਤਿਹਾਸਕ ਮੀਰੀ ਤੇ ਪੀਰੀ ਦੀਆਂ ਕਿਰਪਾਨਾਂ ਦੇ ਸੰਗਤ ਨੂੰ ਦਰਸ਼ਨ ਵੀ ਕਰਵਾਏ ਗਏ। ਇਸ ਮੌਕੇ ਸਿੰਘ ਸਾਹਿਬਾਨ ਨੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਤਿਕਾਰ ਦਿੱਤਾ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਭਾਈ ਅਜਾਇਬ ਸਿੰਘ ਅਭਿਆਸੀ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਭਾਈ ਮਲਕੀਤ ਸਿੰਘ ਵਰਪਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਮੀਤ ਸਿੰਘ ਬੁੱਟਰ, ਸ. ਸੁਖਬੀਰ ਸਿੰਘ, ਸ. ਗੁਰਮੀਤ ਸਿੰਘ ਆਨਰੇਰੀ ਸਕੱਤਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਮੈਨੇਜਰ ਨਰਿੰਦਰ ਸਿੰਘ, ਸ. ਨਿਸ਼ਾਨ ਸਿੰਘ, ਸ. ਜਸਪਾਲ ਸਿੰਘ ਢੱਡੇ ਆਦਿ ਮੌਜੂਦ ਸਨ। ੧੯ ਜੁਲਾਈ

# ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਸਬੰਧੀ ਸੀਨੀਅਰ ਮੀਤ ਪ੍ਰਧਾਨ ਤੇ ਮੁੱਖ ਸਕੱਤਰ ਨੇ ਕੀਤੀ ਅਧਿਕਾਰੀਆਂ ਨਾਲ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫ਼ਤਰੀ ਕੰਮ-ਕਾਜ ਨੂੰ ਹੋਰ ਸਚਾਰੂ ਢੰਗ ਨਾਲ ਚਲਾਉਣ ਲਈ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਨਾਲ ਇਕੱਤਰਤਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ ਤੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਮੈਂਬਰ ਭਾਈ ਮਨਜੀਤ ਸਿੰਘ ਵੀ ਮੌਜੂਦ ਰਹੇ। ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਕੌਮ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਸ਼੍ਰੋਮਣੀ ਕਮੇਟੀ ਤੋਂ ਸੰਗਤਾਂ ਨੂੰ ਵੱਡੀਆਂ ਆਸਾਂ ਹਨ। ਉਨ੍ਹਾਂ ਕਿਹਾ ਕਿ ਸਾਡੀ ਖੁਸ਼ਕਿਸਮਤੀ ਹੈ ਕਿ ਅਸੀਂ ਗੁਰੂ ਘਰਾਂ ਵਿਚ ਸੇਵਾ ਨਿਭਾ ਰਹੇ ਹਾਂ। ਉਨ੍ਹਾਂ ਸਮੂਹ ਅਧਿਕਾਰੀਆਂ ਨੂੰ ਆਪਣੀ ਡਿਊਟੀ ਸੇਵਾ ਭਾਵ ਨਾਲ ਨਿਭਾਉਣ ਦੀ ਪ੍ਰੇਰਨਾ ਕਰਦਿਆਂ ਕਿਹਾ ਕਿ ਸੰਸਥਾ ਦੇ ਕੰਮ-ਕਾਜ ਨੂੰ ਹੋਰ ਚੁਸਤ-ਦਰੁਸਤ ਕਰਨ ਲਈ ਸਾਨੂੰ ਸਾਰਿਆਂ ਨੂੰ ਇਕ ਟੀਮ ਦੇ ਮੈਂਬਰ ਬਣ ਕੇ ਕੰਮ ਕਰਨਾ ਚਾਹੀਦਾ ਹੈ, ਤਾਂ ਕਿ ਸੰਗਤਾਂ ਲਈ ਵਧੀਆ ਪ੍ਰਬੰਧ ਕੀਤੇ ਜਾ ਸਕਣ। ਉਨ੍ਹਾਂ ਅਧਿਕਾਰੀਆਂ ਨੂੰ ਆਪੋ-ਆਪਣੇ ਮਹਿਕਮੇ ਦੀ ਕਾਰਗੁਜ਼ਾਰੀ ਨੂੰ ਹੋਰ ਤਸਲੀਬਖ਼ਸ਼ ਬਣਾਉਣ ਲਈ ਵੀ ਕਿਹਾ। ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਨੇ ਅਧਿਕਾਰੀਆਂ ਨੂੰ ਆ ਰਹੀਆਂ ਮੁਸ਼ਕਲਾਂ ਵੀ ਸੁਣੀਆਂ। ਇਕੱਤਰਤਾ ਦੌਰਾਨ ਹਾਜ਼ਰ ਸਮੂਹ ਅਧਿਕਾਰੀਆਂ ਨੇ ਇਕਸੁਰਤਾ 'ਚ ਯਕੀਨ ਦਵਾਇਆ ਕਿ ਉਹ ਸੰਸਥਾ ਪ੍ਰਤੀ ਦਫ਼ਤਰ ਵੱਲੋਂ ਲੱਗੀ ਹਰੇਕ ਜ਼ੁੰਮੇਵਾਰੀ ਨੂੰ ਪੂਰੀ ਤਨਦੇਹੀ ਤੇ ਇਮਾਨਦਾਰੀ ਨਾਲ ਨਿਭਾਉਣਗੇ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਸ. ਸਿਮਰਜੀਤ ਸਿੰਘ, ਸ. ਸੁਲੱਖਣ ਸਿੰਘ ਭੰਗਾਲੀ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਮੀਤ ਸਿੰਘ ਬੁੱਟਰ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਦਿਆਲ ਸਿੰਘ, ਸ. ਨਿਰਵੈਲ ਸਿੰਘ, ਸ. ਸੁਖਬੀਰ ਸਿੰਘ ਆਦਿ ਮੌਜੂਦ ਸਨ।

੨੨ ਜੁਲਾਈ

# ਜਰਮਨੀ ਦੇ ਰਾਜਦੂਤ ਵਾਲਟਰ ਜੇ ਲਿੰਡਨਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਭਾਰਤ ਵਿਚ ਜਰਮਨੀ ਦੇ ਰਾਜਦੂਤ ਵਾਲਟਰ ਜੇ ਲਿੰਡਨਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਪ੍ਰਗਟਾਈ। ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦੇ ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ ਨੇ ਜਰਮਨ ਰਾਜਦੂਤ ਦਾ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਵਿਖੇ ਪੁੱਜਣ 'ਤੇ ਸਵਾਗਤ ਕੀਤਾ ਅਤੇ ਉਨ੍ਹਾਂ ਨੂੰ ਸਿਰੋਪਾਓ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ। ਸ. ਸੁਰਜੀਤ ਸਿੰਘ ਭਿੱਟੇਵੱਡ ਨੇ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਦਾ ਪਾਵਨ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ਼ਾਂਤੀ ਦਾ ਸੋਮਾ ਹੈ ਅਤੇ ਇਥੋਂ ਸੰਦੇਸ਼ ਸਰਬਸਾਂਝੀਵਾਲਤਾ ਦਾ ਸੰਦੇਸ਼ ਜਾਂਦਾ ਹੈ। ਇਸ ਪਾਵਨ ਅਸਥਾਨ 'ਤੇ ਦੇਸ਼ ਦੁਨੀਆਂ ਦੀਆਂ ਸੰਗਤਾਂ ਦੇ

ਨਾਲ-ਨਾਲ ਪ੍ਰਮੁੱਖ ਸ਼ਖ਼ਸੀਅਤਾਂ ਵੀ ਨਤਮਸਤਕ ਹੋਣ ਪੁੱਜਦੀਆਂ ਰਹਿੰਦੀਆਂ ਹਨ ਅਤੇ ਇਸੇ ਤਹਿਤ ਹੀ ਅੱਜ ਜਰਮਨ ਦੇ ਰਾਜਦੂਤ ਵਾਲਟਰ ਜੇ ਲਿੰਡਨਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜੇ ਹਨ। ਸ਼੍ਰੋਮਣੀ ਕਮੇਟੀ ਵੱਲੋਂ ਇਨ੍ਹਾਂ ਨੂੰ ਅਸੀਂ ਜੀ-ਆਇਆਂ ਆਖਦੇ ਹਾਂ। ਇਸ ਮੌਕੇ ਆਪਣੇ ਅਨੁਭਵ ਸਾਂਝੇ ਕਰਦਿਆਂ ਰਾਜਦੂਤ ਵਾਲਟਰ ਜੇ ਲਿੰਡਨਰ ਨੇ ਕਿਹਾ ਕਿ ਉਨ੍ਹਾਂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸਕੂਨ ਮਿਲਿਆ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਦਾ ਇਹ ਧਾਰਮਿਕ ਅਸਥਾਨ ਸਮੁੱਚੀ ਮਾਨਵਤਾ ਨੂੰ ਏਕਤਾ, ਸਹਿਨਸ਼ੀਲਤਾ ਅਤੇ ਸ਼ਾਂਤੀ ਦਾ ਸੰਦੇਸ਼ ਦਿੰਦਾ ਹੈ। ਅਜਿਹੀਆਂ ਕਦਰਾਂ-ਕੀਮਤਾਂ ਦੀ ਅੱਜ ਦੁਨੀਆਂ ਵਿਚ ਵੱਡੀ ਲੋੜ ਹੈ। ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਤੇ ਸਿੱਖ ਸਮਾਜ ਵੱਲੋਂ ਨਿਭਾਈਆਂ ਜਾਂਦੀਆਂ ਮਾਨਵ ਭਲਾਈ ਦੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ ਅਤੇ ਖਾਸਕਰ ਕੋਰੋਨਾ ਦੌਰਾਨ ਲੰਗਰ ਸੇਵਾ ਅਤੇ ਆਕਸੀਜਨ ਦੇ ਪ੍ਰਬੰਧਾਂ ਨੂੰ ਵਡਿਆਇਆ। ਜ਼ਿਕਰਯੋਗ ਹੈ ਕਿ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਜਰਮਨੀ ਦੇ ਰਾਜਦੂਤ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਸਿੱਖ ਇਤਿਹਾਸ, ਰਵਾਇਤਾਂ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਬੰਧੀ ਜਾਣਕਾਰੀ ਦਿੱਤੀ, ਜਿਸ ਪ੍ਰਤੀ ਉਨ੍ਹਾਂ ਨੇ ਖਾਸ ਰੁਚੀ ਦਿਖਾਈ। ਸਿੱਖੀ ਨਾਲ ਸਬੰਧਤ ਉਨ੍ਹਾਂ ਨੇ ਕਈ ਸਵਾਲ ਪੁੱਛੇ, ਜਿਨ੍ਹਾਂ ਦਾ ਸ਼੍ਰੋਮਣੀ ਕਮੇਟੀ ਪ੍ਰਤੀਨਿਧਾਂ ਨੇ ਜਵਾਬ ਦਿੱਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ, ਸ. ਮੇਜਰ ਸਿੰਘ ਅਰਜਨ ਮਾਂਗਾ ਵੀ ਮੌਜੂਦ ਸਨ। ੨੪ ਜੁਲਾਈ

### ਉਤਰਾਖੰਡ ਦੇ ਮੁੱਖ ਮੰਤਰੀ ਦੇ ਸਵਾਗਤ ਮੌਕੇ ਗੁਰਦੁਆਰਾ ਸਾਹਿਬ 'ਚ ਹੋਈ ਮਰਯਾਦਾ ਦੀ ਉਲੰਘਣਾ ਦਾ ਮਾਮਲਾ:

## ਗੁਰਦੁਆਰਾ ਨਾਨਕਮਤਾ ਸਾਹਿਬ ਦੀ ਮੌਜੂਦਾ ਪ੍ਰਬੰਧਕ ਕਮੇਟੀ ਨੇ ਆਪਣੇ ਅਹੁਦੇ ਤੋਂ ਦਿੱਤੇ ਅਸਤੀਫੇ

ਅੰਮ੍ਰਿਤਸਰ- ਉਤਰਾਖੰਡ ਦੇ ਮੁੱਖ ਮੰਤਰੀ ਪੁਸ਼ਕਰ ਸਿੰਘ ਧਾਮੀ ਦੇ ਗੁਰਦੁਆਰਾ ਸ੍ਰੀ ਨਾਨਕਮਤਾ ਸਾਹਿਬ ਪਹੁੰਚਣ 'ਤੇ ਉਸ ਦੇ ਸਵਾਗਤ ਵਿਚ ਮਰਯਾਦਾ ਦੀ ਹੋਈ ਉਲੰਘਣਾ ਦੇ ਮਾਮਲੇ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਹੋਏ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਵੱਲੋਂ ਭੇਜੀ ਤਿੰਨ ਮੈਂਬਰੀ ਕਮੇਟੀ ਨੇ ਗੁਰਦੁਆਰਾ ਨਾਨਕਮਤਾ ਸਾਹਿਬ ਵਿਖੇ ਪਹੁੰਚ ਕੇ ਪੜਤਾਲ ਕੀਤੀ। ਇਸ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਜਥੇਦਾਰ ਸਾਹਿਬ ਦੇ ਆਦੇਸ਼ਾਂ ਅਨੁਸਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆ ਤੇ ਇੰਚਾਰਜ ਧਾਰਮਿਕ ਪੜਤਾਲਾਂ ਸ. ਅਜੀਤ ਸਿੰਘ ਅਧਾਰਿਤ ਕਮੇਟੀ ਉਤਰਾਖੰਡ ਵਿਖੇ ਭੇਜੀ ਗਈ ਸੀ। ਇਸ ਕਮੇਟੀ ਨੇ ਸਾਰੇ ਮਾਮਲੇ ਦੀ ਪੜਤਾਲ ਕਰਦਿਆਂ ਪ੍ਰਬੰਧਕਾਂ ਦੇ ਬਿਆਨ ਦਰਜ਼ ਕੀਤੇ। ਸੰਗਤਾਂ ਦੀ ਮਨਸ਼ਾ ਅਨੁਸਾਰ ਗੁਰਦੁਆਰਾ ਨਾਨਕਮਤਾ ਸਾਹਿਬ ਦੀ ਮੌਜੂਦਾ ਪ੍ਰਬੰਧਕ ਕਮੇਟੀ ਨੇ ਆਪਣੇ ਅਹੁਦੇ ਤੋਂ ਅਸਤੀਫੇ ਦੇ ਦਿੱਤੇ ਹਨ। ਜਿਸ 'ਤੇ ਸੰਗਤਾਂ ਵਿੱਚੋਂ ਸ. ਜਰਨੈਲ ਸਿੰਘ, ਸ. ਸੁਖਦੀਪ ਸਿੰਘ, ਸ. ਕੁਲਦੀਪ ਸਿੰਘ, ਸ. ਜਸਬੀਰ ਸਿੰਘ ਤੇ ਸ. ਅਮਰਜੀਤ ਸਿੰਘ 'ਤੇ ਅਧਾਰਿਤ ਪੰਜ ਮੈਂਬਰੀ ਕਾਰਜਕਾਰੀ ਕਮੇਟੀ ਬਣਾ ਦਿੱਤੀ ਗਈ ਹੈ, ਜੋ ਅਗਲਾ ਹੁਕਮ ਆਉਣ ਤੱਕ ਗੁਰਦੁਆਰਾ ਸਾਹਿਬ ਦਾ ਪ੍ਰਬੰਧ ਦੇਖੇਗੀ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਭੇਜੀ ਗਈ ਜਾਂਚ ਟੀਮ ਜਲਦ ਹੀ ਆਪਣੀ ਰਿਪੋਰਟ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਸੌਂਪੇਗੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਜੋ ਆਦੇਸ਼ ਹੋਵੇਗਾ, ਉਸ 'ਤੇ ਕਾਰਵਾਈ ਕੀਤੀ ਜਾਵੇਗੀ। ੨੮ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਅਫ਼ਗਾਨਿਸਤਾਨ 'ਚ ਸਿੱਖਾਂ ਦੀ ਸੁਰੱਖਿਆ ਯਕੀਨੀ ਬਣਾਉਣ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਅਫ਼ਗਾਨਿਸਤਾਨ ਵਿਚ ਵੱਸਦੇ ਸਿੱਖਾਂ ਦੀ ਸੁਰੱਖਿਆ ਯਕੀਨੀ ਬਣਾਉਣ ਦੀ ਭਾਰਤ ਅਤੇ ਅਫ਼ਗਾਨਿਸਤਾਨ ਦੀਆਂ ਸਰਕਾਰਾਂ ਤੋਂ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦਫ਼ਤਰ ਤੋਂ ਜਾਰੀ ਇਕ ਪ੍ਰੈੱਸ ਬਿਆਨ ਵਿਚ ਕਿਹਾ ਕਿ ਅਫ਼ਗਾਨਿਸਤਾਨ 'ਚ ਸਿੱਖਾਂ ਦੀ ਦਿਨੋ-ਦਿਨ ਘੱਟਦੀ ਗਿਣਤੀ ਬੇਹੱਦ ਚਿੰਤਾ ਦਾ ਵਿਸ਼ਾ ਹੈ, ਜਿਸ ਨੂੰ ਭਾਰਤ ਸਰਕਾਰ ਸੰਜੀਦਗੀ ਨਾਲ ਲਵੇ ਅਤੇ ਉਥੇ ਵੱਸਦੇ ਸਿੱਖਾਂ ਦੀ ਜਾਨ-ਮਾਲ ਦੀ ਸੁਰੱਖਿਆ ਲਈ ਯਤਨ ਕਰੇ। ਉਨ੍ਹਾਂ ਕਿਹਾ ਕਿ ਪਹਿਲਾਂ ਅਫ਼ਗਾਨਿਸਤਾਨ ਵਿਚ ਲੱਖਾਂ ਸਿੱਖ ਵੱਸਦੇ ਸਨ, ਪਰੰਤੂ ਹੁਣ ਇਨ੍ਹਾਂ ਦੀ ਗਿਣਤੀ ਬੇਹੱਦ ਸੀਮਤ ਰਹਿ ਗਈ ਹੈ। ਇਸ ਦਾ ਕਾਰਨ ਅਸੁਰੱਖਿਆ ਦੀ ਭਾਵਨਾ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਨੂੰ ਅਫ਼ਗਾਨਿਸਤਾਨ ਵਿਚ ਕਈ ਮੁਸ਼ਕਲਾਂ ਦਾ ਸਾਹਮਣਾ ਕਰਨਾ ਪੈ ਰਿਹਾ ਹੈ। ਪਿਛਲੇ ਥੋੜ੍ਹੇ ਸਮੇਂ ਅੰਦਰ ਹੀ ਅਫ਼ਗਾਨਿਸਤਾਨ ਵਿਚ ਸਿੱਖਾਂ 'ਤੇ ਦੋ ਵੱਡੇ ਨਸਲੀ ਹਮਲੇ ਹੋਏ ਹਨ। ਇਨ੍ਹਾਂ ਵਿਚ ਸਿੱਖ ਭਾਈਚਾਰੇ ਦੇ ਆਗੂਆਂ ਸਣੇ ਕਈਆਂ ਦੀਆਂ ਜਾਨਾਂ ਗਈਆਂ। ਇਸੇ ਕਾਰਨ ਅਫ਼ਗਾਨਿਸਤਾਨ ਦੇ ਸਿੱਖ ਭੈਭੀਤ ਹਨ ਅਤੇ ਸਰਕਾਰਾਂ ਦੀ ਜ਼ੁੰਮੇਵਾਰੀ ਹੈ ਕਿ ਉਨ੍ਹਾਂ ਦੀ ਸੁਰੱਖਿਆ ਯਕੀਨੀ ਬਣਾਏ। ਸ. ਧਾਮੀ ਨੇ ਕਿਹਾ ਕਿ ਦੇਸ਼ ਦੁਨੀਆਂ ਅੰਦਰ ਸਿੱਖਾਂ ਨੇ ਜਿਥੇ ਵੀ ਨਿਵਾਸ ਕੀਤਾ, ਉਥੋਂ ਦੀ ਤਰੱਕੀ ਅਤੇ ਖੁਸ਼ਹਾਲੀ ਲਈ ਸਿਰਤੋੜ ਯਤਨ ਕੀਤੇ। ਆਪਣੇ ਗੁਰੂ ਸਾਹਿਬਾਨ ਦੀਆਂ ਸਿੱਖਿਆਵਾਂ 'ਤੇ ਚੱਲਦਿਆਂ ਹਰਇਕ ਨਾਲ ਮਿਲਵਰਤਨ ਦੀ ਰਵਾਇਤ ਨੂੰ ਅੱਗੇ ਤੋਰਿਆ। ਸਿੱਖ ਕੌਮ ਸਮੁੱਚੀ ਮਾਨਵਤਾ ਦਾ ਭਲਾ ਮੰਗਦੀ ਹੈ, ਪਰੰਤੂ ਦੁੱਖ ਦੀ ਗੱਲ ਹੈ ਕਿ ਅਫ਼ਗਾਨਿਸਤਾਨ ਵਿਚ ਸਿੱਖਾਂ ਨਾਲ ਧੱਕਾ ਕੀਤਾ ਜਾ ਰਿਹਾ ਹੈ। ਉਨ੍ਹਾਂ ਭਾਰਤ ਸਰਕਾਰ ਨੂੰ ਅਪੀਲ ਕੀਤੀ ਕਿ ਉਹ ਅਫ਼ਗਾਨਿਸਤਾਨ ਵਿਚ ਰਹਿੰਦੇ ਸਿੱਖਾਂ ਨੂੰ ਆ ਰਹੀਆਂ ਮੁਸ਼ਕਲਾਂ ਦਾ ਹੱਲ ਕਰੇ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਸਰਕਾਰ ਨੂੰ ਇਸ ਸਬੰਧ ਵਿਚ ਪੱਤਰ ਵੀ ਲਿਖਿਆ ਜਾਵੇਗਾ। ੨੯ ਜੁਲਾਈ

# ਅਮਰੀਕਾ 'ਚ ਭਾਰਤੀ ਸਫੀਰ ਸ. ਤਰਨਜੀਤ ਸਿੰਘ ਸੰਧੂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਹੋਏ ਨਤਮਸਤਕ

ਅੰਮ੍ਰਿਤਸਰ- ਅਮਰੀਕਾ ਵਿਚ ਭਾਰਤੀ ਸਫੀਰ ਸ. ਤਰਨਜੀਤ ਸਿੰਘ ਸੰਧੂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਪ੍ਰਗਟਾਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਉਨ੍ਹਾਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸਨਮਾਨਿਤ ਕੀਤਾ ਅਤੇ ਅਮਰੀਕਾ ਅੰਦਰ ਵੱਸਦੇ ਸਿੱਖਾਂ ਦੇ ਮਸਲਿਆਂ ਬਾਰੇ ਚਰਚਾ ਕੀਤੀ। ਬੀਬੀ ਜਗੀਰ ਕੌਰ ਨੇ ਸ. ਤਰਨਜੀਤ ਸਿੰਘ ਸੰਧੂ ਨਾਲ ਅਮਰੀਕਾ ਅੰਦਰ ਸਿੱਖਾਂ 'ਤੇ ਹੁੰਦੇ ਨਸਲੀ ਹਮਲਿਆਂ ਦਾ ਮਾਮਲਾ ਵਿਚਾਰਿਆ, ਜਿਸ 'ਤੇ ਸ. ਤਰਨਜੀਤ ਸਿੰਘ ਸੰਧੂ ਨੇ ਕਿਹਾ ਕਿ ਉਹ ਇਸ ਮਾਮਲੇ 'ਤੇ ਪਹਿਲਾਂ ਵੀ ਸੰਜੀਦਗੀ ਨਾਲ ਕੰਮ ਕਰ ਰਹੇ ਹਨ ਅਤੇ ਭਵਿੱਖ ਵਿਚ ਕਰਦੇ ਰਹਿਣਗੇ। ਬੀਬੀ ਜਗੀਰ ਕੌਰ ਨੇ ਇਸ ਮੌਕੇ ਕਿਹਾ ਕਿ ਖੁਸ਼ੀ ਦੀ ਗੱਲ ਹੈ ਕਿ ਪੰਥਕ ਆਗੂ ਸ. ਤੇਜਾ ਸਿੰਘ ਸਮੁੰਦਰੀ ਦੇ ਪਰਿਵਾਰ ਦਾ ਵਾਰਸ ਸ. ਤਰਨਜੀਤ ਸਿੰਘ ਸੰਧੂ ਅਮਰੀਕਾ ਵਿਚ ਭਾਰਤ ਦੀ ਨੁਮਾਇੰਦਗੀ ਕਰ ਰਿਹਾ ਹੈ। ਇਸ ਦੌਰਾਨ ਸ. ਤਰਨਜੀਤ ਸਿੰਘ ਸੰਧੂ ਨੇ ਸਨਮਾਨ ਲਈ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦਾ ਧੰਨਵਾਦ

ਕੀਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ, ਓਐਸਡੀ ਡਾ. ਸੁਖਬੀਰ ਸਿੰਘ ਅਤੇ ਹੋਰ ਮੌਜੂਦ ਸਨ। ੩੦ ਜੁਲਾਈ

# ਸੋਸ਼ਲ ਮੀਡੀਆ 'ਤੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੇ ਪ੍ਰਬੰਧ ਨੂੰ ਬਦਨਾਮ ਕਰਨ ਵਾਲੇ 'ਤੇ ਹੋਵੇਗੀ ਕਾਰਵਾਈ

ਅੰਮ੍ਰਿਤਸਰ- ਪਿਛਲੇ ਦਿਨੀਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਤੋਂ ਸੋਸ਼ਲ ਮੀਡੀਆ 'ਤੇ ਇਕ ਨੌਜੁਆਨ ਵੱਲੋਂ ਲਾਈਵ ਹੋ ਕੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਨੂੰ ਬਦਨਾਮ ਕਰਨ ਦਾ ਯਤਨ ਅਤਿ ਨਿੰਦਣਯੋਗ ਹੈ ਅਤੇ ਸ਼੍ਰੋਮਣੀ ਕਮੇਟੀ ਉਸ ਵਿਰੁੱਧ ਕਾਰਵਾਈ ਕਰੇਗੀ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਕਿਹਾ ਕਿ ਸਤਨਾਮ ਸੰਧੂ ਨਾਂ ਦੇ ਵਿਅਕਤੀ ਵੱਲੋਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੀ ਸਰਾਂ ਤੋਂ ਲਾਈਵ ਹੋ ਕੇ ਗੁਰਦੁਆਰਾ ਸਾਹਿਬ ਦੇ ਪ੍ਰਬੰਧ ਵਿਰੁੱਧ ਝੂਠੀ ਬਿਆਨਬਾਜ਼ੀ ਕੀਤੀ ਗਈ ਹੈ। ਉਸ ਵੱਲੋਂ ਕਿਸਾਨੀ ਸੰਘਰਸ਼ ਤੋਂ ਆ ਰਹੇ ਲੋਕਾਂ ਤੋਂ ਗੁਰਦੁਆਰਾ ਸਾਹਿਬ 'ਚ ਪੈਸੇ ਲੈ ਕੇ ਕਮਰੇ ਦੇਣ ਦੇ ਦੋਸ਼ਾਂ ਵਿਚ ਕੋਈ ਸੱਚਾਈ ਨਹੀਂ ਹੈ। ਸ. ਕੁਲਵਿੰਦਰ ਸਿੰਘ ਰਮਦਾਸ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ਼ੁਰੂ ਤੋਂ ਹੀ ਕਿਸਾਨੀ ਸੰਘਰਸ਼ ਦੀ ਹਿਮਾਇਤ ਕਰਦਿਆਂ ਕਿਸਾਨਾਂ ਲਈ ਲੋੜ ਅਨੁਸਾਰ ਪ੍ਰਬੰਧ ਕਰਨ ਦੀਆਂ ਹਦਾਇਤਾਂ ਜਾਰੀ ਕੀਤੀਆਂ ਹੋਈਆਂ ਹਨ। ਸ਼੍ਰੋਮਣੀ ਕਮੇਟੀ ਵੱਲੋਂ ਕਿਸਾਨੀ ਸੰਘਰਸ਼ ਦੌਰਾਨ ਲੰਗਰਾਂ ਦੇ ਪ੍ਰਬੰਧ ਕਰਨ ਦੇ ਨਾਲ-ਨਾਲ ਗੁਰਦੁਆਰਾ ਸਾਹਿਬਾਨ ਅੰਦਰ ਰਿਹਾਇਸ਼ ਵੀ ਬਿਲਕੁਲ ਫਰੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਕਿਸਾਨੀ ਸੰਘਰਸ਼ ਦੌਰਾਨ ਜਾਨਾਂ ਗਵਾਉਣ ਵਾਲੇ ਕਿਸਾਨਾਂ ਦੇ ਪਰਿਵਾਰਾਂ ਨੂੰ ਹੁਣ ਤੱਕ ਦੋ ਕਰੋੜ ਰੁਪਏ ਤੋਂ ਵੱਧ ਦੀ ਸਹਾਇਤਾ ਦਿੱਤੀ ਜਾ ਚੁੱਕੀ ਹੈ।

ਸ. ਰਮਦਾਸ ਨੇ ਕਿਹਾ ਕਿ ਬੀਤੇ ਦਿਨੀਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਇਕ ਵਿਅਕਤੀ ਨੇ ਸ਼੍ਰੋਮਣੀ ਕਮੇਟੀ 'ਤੇ ਝੂਠੇ ਇਲਜ਼ਾਮ ਲਗਾਏ ਹਨ ਕਿ ਉਥੇ ਕਿਸਾਨ ਸੰਘਰਸ਼ 'ਤੇ ਜਾ ਰਹੇ ਲੋਕਾਂ ਨੂੰ ਕਮਰੇ ਨਹੀਂ ਦਿੱਤੇ ਜਾ ਰਹੇ। ਉਨ੍ਹਾਂ ਕਿਹਾ ਕਿ ਇਸ ਵਿਅਕਤੀ ਦੇ ਦੋਸ਼ ਬਿਲਕੁਲ ਗਲਤ ਹਨ, ਜਦਕਿ ਰਿਕਾਰਡ ਅਨੁਸਾਰ ਇਹੀ ਵਿਅਕਤੀ ਨੂੰ ਸੱਤ ਕਮਰੇ ਦਿੱਤੇ ਗਏ ਸਨ। ਗੁਰਦੁਆਰਾ ਸਾਹਿਬ ਦੀ ਸਰਾਂ ਵਿਖੇ ਲਗਾਏ ਗਏ ਰਜਿਸਟਰ ਵਿਚ ਹਰਇਕ ਨੂੰ ਦਿੱਤੇ ਜਾਂਦੇ ਕਮਰਿਆਂ ਦਾ ਰਿਕਾਰਡ ਮੌਜੂਦ ਹੈ। ਇਸ ਤੋਂ ਇਲਾਵਾ ਇਕ ਵਿਸ਼ੇਸ਼ ਰਜਿਸਟਰ ਕਿਸਾਨ ਸੰਘਰਸ਼ 'ਤੇ ਜਾਣ ਵਾਲੇ ਕਿਸਾਨਾਂ ਲਈ ਵੀ ਲਗਾਇਆ ਹੋਇਆ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬ ਵਿਖੇ ਕਿਸਾਨੀ ਸੰਘਰਸ਼ ਵਾਲੇ ਲੋਕਾਂ ਨੂੰ ਬਿਲਕੁਲ ਮੁਫ਼ਤ ਕਮਰੇ ਦਿੱਤੇ ਜਾਂਦੇ ਹਨ, ਜਿਨ੍ਹਾਂ ਦਾ ਰਿਕਾਰਡ ਵਿਸ਼ੇਸ਼ ਰਜਿਸਟਰ ਵਿਚ ਦਰਜ਼ ਹੈ। ਉਨ੍ਹਾਂ ਦੱਸਿਆ ਕਿ ਦੋਸ਼ ਲਗਾਉਣ ਵਾਲੇ ਵਿਅਕਤੀ ਨੂੰ ਸੱਤ ਕਮਰੇ ਦਿੱਤੇ ਗਏ ਸਨ, ਜਿਸ ਦੀ ਕੋਈ ਵੀ ਭੇਟਾ ਨਹੀਂ ਲਈ ਗਈ। ਇਸ ਵਿਅਕਤੀ ਨੇ ਜਾਣਬੁਝ ਕੇ ਹੁਲੜਬਾਜ਼ੀ ਕੀਤੀ ਅਤੇ ਪ੍ਰਬੰਧ ਨੂੰ ਬਦਨਾਮ ਕਰਨ ਲਈ ਸੋਸ਼ਲ ਮੀਡੀਆ 'ਤੇ ਵੀਡੀਓ ਵਾਇਰਲ ਕੀਤੀ। ਇਸ ਨੇ ਬਿਨਾ ਵਜ੍ਹਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਨੂੰ ਬਦਨਾਮ ਕਰਨ ਦੀ ਕੋਝੀ ਹਰਕਤ ਹੈ। ਸ. ਰਮਦਾਸ ਨੇ ਕਿਹਾ ਕਿ ਪ੍ਰਾਪਤ ਕੀਤੀ ਗਈ ਜਾਣਕਾਰੀ ਅਨੁਸਾਰ ਸਤਨਾਮ ਸੰਧੂ ਨਾਂ ਦੇ ਇਸ ਵਿਅਕਤੀ ਵਿਰੁੱਧ ਨਸ਼ੀਲੇ ਪਦਾਰਥਾਂ ਨਾਲ ਸਬੰਧਤ ਕਈ ਪਰਚੇ ਦਰਜ਼ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਸ ਵਿਅਕਤੀ ਵਿਰੁੱਧ ਸਖ਼ਤ ਕਾਰਵਾਈ ਕੀਤੀ ਜਾ ਰਹੀ ਹੈ ਅਤੇ ਇਸੇ ਤਹਿਤ ਹੀ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੇ ਮੈਨੇਜਰ ਨੇ ਪ੍ਰਬੰਧਾਂ ਦੀ ਬਦਨਾਮੀ ਕਰਨ ਲਈ ਪੁਲਿਸ ਕੋਲ ਸ਼ਿਕਾਇਤ ਦਰਜ਼ ਕਰਵਾ ਦਿੱਤੀ ਹੈ। ੨ ਅਗਸਤ

# ਬੀਬੀ ਜਗੀਰ ਕੌਰ ਨੇ ਜਥੇਦਾਰ ਤਲਵੰਡੀ ਦੀ ਧਰਮ ਪਤਨੀ ਬੀਬੀ ਮਹਿੰਦਰ ਕੌਰ ਦੇ ਚਲਾਣੇ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਜਥੇਦਾਰ ਜਗਦੇਵ ਸਿੰਘ ਤਲਵੰਡੀ ਦੀ ਧਰਮ ਪਤਨੀ ਬੀਬੀ ਮਹਿੰਦਰ ਕੌਰ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਿੱਖ ਸਿਆਸਤ ਦੇ ਗਵਾਹ ਰਹੇ ਬੀਬੀ ਮਹਿੰਦਰ ਕੌਰ ਦਾ ਅਕਾਲ ਚਲਾਣਾ ਪੰਥਕ ਹਲਕਿਆਂ ਲਈ ਵੱਡਾ ਘਾਟਾ ਹੈ, ਜੋ ਕਦੇ ਵੀ ਪੂਰਾ ਨਹੀਂ ਹੋ ਸਕਦਾ। ਜਥੇਦਾਰ ਜਗਦੇਵ ਸਿੰਘ ਤਲਵੰਡੀ ਦੇ ਸੰਘਰਸ਼ਸ਼ੀਲ ਜੀਵਨ ਸਮੇਂ ਬੀਬੀ ਮਹਿੰਦਰ ਕੌਰ ਦਾ ਸਾਥ ਉਨ੍ਹਾਂ ਦੇ ਪੰਥਕ ਜਜ਼ਬੇ ਦਾ ਤਰਜ਼ਮਾਨ ਆਖਿਆ ਜਾ ਸਕਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਜਥੇਦਾਰ ਤਲਵੰਡੀ ਦੇ ਸਪੁੱਤਰ ਸ਼੍ਰੋਮਣੀ ਕਮੇਟੀ ਮੈਂਬਰ ਸ. ਜਗਜੀਤ ਸਿੰਘ ਤਲਵੰਡੀ, ਸਾਬਕਾ ਵਿਧਾਇਕ ਸ. ਰਣਜੀਤ ਸਿੰਘ ਤਲਵੰਡੀ ਅਤੇ ਜਥੇਦਾਰ ਤਲਵੰਡੀ ਦੀਆਂ ਬੇਟੀਆਂ ਬੀਬੀ ਹਰਜੀਤ ਕੌਰ ਤੇ ਬੀਬੀ ਮਨਜੀਤ ਕੌਰ ਨਾਲ ਦੁੱਖ ਸਾਂਝਾ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਦੇਣ। ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਬੀਬੀ ਮਹਿੰਦਰ ਕੌਰ ਦੇ ਅਕਾਲ ਚਲਾਣੇ 'ਤੇ ਅਫ਼ਸੋਸ ਪ੍ਰਗਟਾਇਆ ਹੈ। ੨੯ ਜੁਲਾਈ

# ਸਿੱਖ ਵਿਦਵਾਨ ਡਾ. ਦਰਸ਼ਨ ਸਿੰਘ ਤਾਤਲਾ ਦੇ ਅਕਾਲ ਚਲਾਣੇ 'ਤੇ ਬੀਬੀ ਜਗੀਰ ਕੌਰ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਦੇਸ਼ ਵਿਦੇਸ਼ ਵਿਚ ਸਿੱਖਾਂ ਦੇ ਪ੍ਰਵਾਸ ਅਤੇ ਇਤਿਹਾਸ ਬਾਰੇ ਨਿੱਠ ਕੇ ਕੰਮ ਕਰਨ ਵਾਲੇ ਇੰਗਲੈਂਡ ਵਾਸੀ ਉੱਘੇ ਵਿਦਵਾਨ ਡਾ. ਦਰਸ਼ਨ ਸਿੰਘ ਤਾਤਲਾ (੭੪) ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਡਾ. ਦਰਸ਼ਨ ਸਿੰਘ ਤਾਤਲਾ ਬੀਤੇ ਦਿਨੀਂ ਦਿਲ ਦਾ ਦੌਰਾ ਪੈਣ ਕਰਕੇ ਇੰਗਲੈਂਡ ਵਿਖੇ ਅਕਾਲ ਚਲਾਣਾ ਕਰ ਗਏ ਸਨ। ਬੀਬੀ ਜਗੀਰ ਕੌਰ ਨੇ ਡਾ. ਦਰਸ਼ਨ ਸਿੰਘ ਨੂੰ ਸ਼ਰਧਾਂਜਲੀ ਭੇਟ ਕਰਦਿਆਂ ਕਿਹਾ ਕਿ ਉਨ੍ਹਾਂ ਵੱਲੋਂ ਸਿੱਖ ਸਾਹਿਤ ਵਿਚ ਪਾਏ ਯੋਗਦਾਨ ਨੂੰ ਭੁਲਾਇਆ ਨਹੀਂ ਜਾ ਸਕਦਾ। ਦੱਸਣਯੋਗ ਹੈ ਕਿ ਡਾ. ਦਰਸ਼ਨ ਸਿੰਘ ਤਾਤਲਾ ਨੇ ਡੇਢ ਦਰਜ਼ਨ ਤੋਂ ਵੱਧ ਕਿਤਾਬਾਂ ਲਿਖੀਆਂ ਅਤੇ ਕਈ ਪੁਸਤਕਾਂ ਦਾ ਸੰਪਾਦਨ ਕੀਤਾ। ਉਨ੍ਹਾਂ ਨੇ ਸਿੱਖਾਂ ਦੇ ਪ੍ਰਵਾਸ ਨੂੰ ਲੈ ਕੇ ਇਤਿਹਾਸਕ ਲਿਖਣ ਕਾਰਜ ਕੀਤਾ। ਸ਼੍ਰੋਮਣੀ ਕਮੇਟੀ ਵੱਲੋਂ ਡਾ. ਤਾਤਲਾ ਨੂੰ ਪੰਥਕ ਰਤਨ ਜਥੇਦਾਰ ਗੁਰਚਰਨ ਸਿੰਘ ਟੌਹੜਾ ਇੰਸਟੀਚਿਊਟ ਆਫ਼ ਅਡਵਾਂਸਡ ਸਟੱਡੀਜ਼ ਇਨ ਸਿੱਖਇਜ਼ਮ ਬਹਾਦਰਗੜ੍ਹ (ਪਟਿਆਲਾ) ਵਿਖੇ ਸ਼ੁਰੂ ਕੀਤੇ ਜਾਣ ਵਾਲੇ ਸਿੱਖ ਆਰਕਾਈਵਜ਼ ਪ੍ਰਾਜੈਕਟ ਦੀ ਜ਼ੁੰਮੇਵਾਰੀ ਸੌਂਪੀ ਸੀ। ਇਸ ਪ੍ਰਾਜੈਕਟ ਲਈ ਤਜ਼ਰਬੇਕਾਰ ਅਤੇ ਮਾਹਿਰ ਵਿਦਵਾਨ ਵਜੋਂ ਡਾ. ਤਾਤਲਾ ਦੀਆਂ ਸੇਵਾਵਾਂ ਲੈ ਕੇ ਅੰਤਿਮ ਰੂਪ-ਰੇਖਾ ਤਿਆਰ ਕੀਤੀ ਜਾ ਚੁੱਕੀ ਸੀ ਅਤੇ ਜਲਦ ਹੀ ਇਸ ਬਾਰੇ ਕਾਰਜ ਸ਼ੁਰੂ ਕੀਤਾ ਜਾਣਾ ਸੀ। ਬੀਬੀ ਜਗੀਰ ਕੌਰ ਨੇ ਆਖਿਆ ਕਿ ਡਾ. ਦਰਸ਼ਨ ਸਿੰਘ ਤਾਤਲਾ ਦਾ ਅਚਾਨਕ ਅਕਾਲ ਚਲਾਣਾ ਸਿੱਖ ਸਮਾਜ ਲਈ ਇਕ ਵੱਡਾ ਘਾਟਾ ਹੈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਥੇਦਾਰ ਟੌਹੜਾ ਇੰਸਟੀਚਿਊਟ ਦੇ ਡਾਇਰੈਕਟਰ

ਡਾ. ਚਮਕੌਰ ਸਿੰਘ, ਸਿੱਖ ਆਰਕਾਈਵਜ਼ ਪ੍ਰਾਜੈਕਟ ਸਬੰਧੀ ਸਬ-ਕਮੇਟੀ ਦੇ ਮੈਂਬਰ ਡਾ. ਬਲਕਾਰ ਸਿੰਘ, ਜਥੇਦਾਰ ਜਰਨੈਲ ਸਿੰਘ ਕਰਤਾਰਪੁਰ ਨੇ ਵੀ ਡਾ. ਤਾਤਲਾ ਦੇ ਚਲਾਣੇ 'ਤੇ ਦੁੱਖ ਦਾ ਇਜ਼ਹਾਰ ਕੀਤਾ।
੬ ਜੁਲਾਈ

# ਇਆਲੀ ਕਲਾਂ ਦੇ ਗੁਰਦੁਆਰਾ ਸਾਹਿਬ ਦੀ ਜ਼ਮੀਨ ਬਾਰੇ ਭਾਈ ਰਣਜੀਤ ਸਿੰਘ ਦਾ ਬਿਆਨ ਗੁੰਮਰਾਹਕੁੰਨ- ਸ. ਆਹਲੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਾਬਕਾ ਜਥੇਦਾਰ ਭਾਈ ਰਣਜੀਤ ਸਿੰਘ ਵੱਲੋਂ ਸਿੱਖ ਸੰਸਥਾ ਦੇ ਪ੍ਰਬੰਧਾਂ ਨੂੰ ਜਾਣਬੁਝ ਕੇ ਬਦਨਾਮ ਕਰਨ ਲਈ ਕੀਤੀ ਜਾ ਰਹੀ ਬਿਆਨਬਾਜ਼ੀ ਦਾ ਸਖ਼ਤ ਨੋਟਿਸ ਲੈਂਦਿਆਂ ਉਸ ਨੂੰ ਆਪਣੇ ਦਾਇਰੇ ਅੰਦਰ ਰਹਿਣ ਲਈ ਕਿਹਾ ਹੈ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ ਨੇ ਜਾਰੀ ਇਕ ਪ੍ਰੈੱਸ ਬਿਆਨ ਵਿਚ ਕਿਹਾ ਕਿ ਭਾਈ ਰਣਜੀਤ ਸਿੰਘ ਜਾਣਬੁਝ ਕੇ ਗੁਰੂ ਘਰਾਂ ਦੇ ਮਾਮਲਿਆਂ ਨੂੰ ਗਲਤ ਰੰਗਤ ਦੇ ਕੇ ਸੰਗਤ ਨੂੰ ਗੁੰਮਰਾਹ ਕਰ ਰਹੇ ਹਨ, ਜੋ ਉਨ੍ਹਾਂ ਦੇ ਰੁਤਬੇ ਮੁਤਾਬਕ ਸ਼ੋਭਾ ਨਹੀਂ ਦਿੰਦਾ। ਉਨ੍ਹਾਂ ਕਿਹਾ ਕਿ ਲੁਧਿਆਣਾ ਜ਼ਿਲ੍ਹੇ 'ਚ ਪੈਂਦੇ ਗੁਰਦੁਆਰਾ ਸ੍ਰੀ ਥੜ੍ਹਾ ਸਾਹਿਬ ਇਆਲੀ ਕਲਾਂ ਦੀ ੩੨ ਏਕੜ ਜ਼ਮੀਨ ਬਾਰੇ ਸਾਬਕਾ ਜਥੇਦਾਰ ਦਾ ਬਿਆਨ ਤੱਥਾਂ ਤੋਂ ਕੋਹਾਂ ਦੂਰ ਹੈ। ਉਨ੍ਹਾਂ ਆਖਿਆ ਕਿ ਭਾਈ ਰਣਜੀਤ ਸਿੰਘ ਆਪਣੀ ਆਦਤ ਮੁਤਾਬਕ ਸਿਰਫ਼ ਸੁਰਖ਼ੀਆਂ ਬਟੋਰਨ ਲਈ ਝੂਠੀ ਬਿਆਨਬਾਜ਼ੀ ਕਰ ਰਹੇ ਹਨ, ਜਦਕਿ ਇਸ ਜ਼ਮੀਨ ਨੂੰ ਸੁਰੱਖਿਅਤ ਰੱਖਣ ਲਈ ਸ਼੍ਰੋਮਣੀ ਕਮੇਟੀ ਸੰਗਤਾਂ ਦੇ ਸਹਿਯੋਗ ਨਾਲ ਇਸ ਦੀ ਚਾਰਦੀਵਾਰੀ ਕਰਵਾ ਰਹੀ ਹੈ। ਉਨ੍ਹਾਂ ਕਿਹਾ ਕਿ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨਾਲ ਸਬੰਧਤ ਇਸ ਇਤਿਹਾਸਕ ਅਸਥਾਨ ਦੀ ਜ਼ਮੀਨ ਨੂੰ ਗਮਾਡਾ ਹਾਸਲ ਕਰਨਾ ਚਾਹੁੰਦਾ ਹੈ, ਪਰ ਸ਼੍ਰੋਮਣੀ ਕਮੇਟੀ ਅਜਿਹਾ ਨਹੀਂ ਹੋਣ ਦੇਵੇਗੀ। ਉਨ੍ਹਾਂ ਕਿਹਾ ਕਿ ਇਸ ਮਾਮਲੇ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਪੰਜਾਬ ਸਰਕਾਰ ਨੂੰ ਪੱਤਰ ਵੀ ਲਿਖਿਆ ਜਾ ਚੁੱਕਾ ਹੈ ਅਤੇ ਇਸ ਦੇ ਨਾਲ ਹੀ ਗੁਰਦੁਆਰਾ ਸਾਹਿਬ ਦੀ ਚਾਰਦੀਵਾਰੀ ਦਾ ਕੰਮ ਵੀ ਸ਼ੁਰੂ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਕਿਸੇ ਵੀ ਹਾਲਤ ਵਿਚ ਪੰਥ ਦੀ ਅਮਾਨਤ ਇਹ ਜ਼ਮੀਨ ਗਮਾਡਾ ਨੂੰ ਨਹੀਂ ਦੇਵੇਗੀ। ਉਨ੍ਹਾਂ ਦੱਸਿਆ ਕਿ ੨ ਜੁਲਾਈ ਤੋਂ ਚਾਰਦੀਵਾਰੀ ਦਾ ਕੰਮ ਚੱਲ ਰਿਹਾ ਹੈ ਅਤੇ ਕਾਫ਼ੀ ਹੱਦ ਤੱਕ ਚਾਰਦੀਵਾਰੀ ਕੀਤੀ ਜਾ ਚੁੱਕੀ ਹੈ। ਸ. ਆਹਲੀ ਨੇ ਕਿਹਾ ਕਿ ਇਸ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਉਹ ਖ਼ੁਦ ਗੁਰਦੁਆਰਾ ਸਾਹਿਬ ਵਿਖੇ ਜਾ ਕੇ ਨਿਗਰਾਨੀ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸੰਗਤ ਦੇ ਸਹਿਯੋਗ ਨਾਲ ਗੁਰਦੁਆਰਾ ਸਾਹਿਬ ਦੀ ਜ਼ਮੀਨ ਨੂੰ ਸੁਰੱਖਿਅਤ ਕਰਨ ਲਈ ਕਾਰਜ ਕੀਤਾ ਜਾ ਰਿਹਾ ਹੈ, ਪਰੰਤੂ ਦੁੱਖ ਦੀ ਗੱਲ ਹੈ ਕਿ ਭਾਈ ਰਣਜੀਤ ਸਿੰਘ ਕੇਵਲ ਇਕ ਦਿਨ ਖ਼ਬਰਾਂ ਬਣਾਉਣ ਲਈ ਆ ਕੇ ਸੰਗਤ ਨੂੰ ਗੁੰਮਰਾਹ ਕਰ ਰਹੇ ਹਨ। ਸ਼੍ਰੋਮਣੀ ਕਮੇਟੀ ਦੇ ਸਕੱਤਰ ਨੇ ਕਿਹਾ ਕਿ ਸਾਬਕਾ ਜਥੇਦਾਰ ਨੂੰ ਝੂਠ ਦੇ ਸਹਾਰੇ ਨਾਲ ਆਪਣੀ ਪਬਲੀਸਿਟੀ ਨਹੀਂ ਕਰਨੀ ਚਾਹੀਦੀ ਅਤੇ ਆਪਣੇ ਰੁਤਬੇ ਦਾ ਖ਼ਿਆਲ ਰੱਖਣਾ ਚਾਹੀਦਾ ਹੈ। ੧੨ ਜੁਲਾਈ

■

# ਦਾਖਲਾ ਸੂਚਨਾ

## ਧਾਰਮਿਕ ਪ੍ਰੀਖਿਆ ਸਾਲ 2021

ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਵੱਲੋਂ ਪੂਰੇ ਭਾਰਤ ਦੇ ਸਕੂਲਾਂ/ਕਾਲਜਾਂ ਵਿਚ ਵਿਦਿਆਰਥੀਆਂ ਦੀ ਨਵੰਬਰ ੨੦੨੧ ਦੀ ਧਾਰਮਿਕ ਪ੍ਰੀਖਿਆ ਦੇ ਦਾਖਲੇ ਸ਼ੁਰੂ ਹੋ ਚੁੱਕੇ ਹਨ। ਦਾਖਲਾ ਫਾਰਮ ਭੇਜਣ ਦੀ ਆਖਰੀ ਮਿਤੀ ੩੦ ਸਤੰਬਰ ੨੦੨੧ ਹੈ। ਸਮੂਹ ਪ੍ਰਿੰਸੀਪਲ ਅਤੇ ਅਧਿਆਪਕ ਸਾਹਿਬਾਨ ਨੂੰ ਅਪੀਲ ਕੀਤੀ ਜਾਂਦੀ ਹੈ ਕਿ ਉਹ ਆਪਣੇ ਸਕੂਲ/ਕਾਲਜ ਵਿਚੋਂ ਵਿਦਿਆਰਥੀਆਂ ਨੂੰ ਪ੍ਰੇਰ ਕੇ ਪ੍ਰੀਖਿਆ ਵਿਚ ਸ਼ਾਮਲ ਕਰਵਾਉਣ। ਦਾਖਲਾ ਫਾਰਮ ਅਤੇ ਸਿਲੇਬਸ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਵੈਬਸਾਈਟ www.sgpcamritsar.org ਤੋਂ ਡਾਊਨਲੋਡ ਕਰ ਲੈਣ ਜਾਂ ਧਾਰਮਿਕ ਪ੍ਰੀਖਿਆ ਵਿਭਾਗ, ਧਰਮ ਪ੍ਰਚਾਰ ਕਮੇਟੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਤੋਂ ਪ੍ਰਾਪਤ ਕੀਤੇ ਜਾ ਸਕਦੇ ਹਨ।

ਧਾਰਮਿਕ ਪ੍ਰੀਖਿਆ ਵਿਚ ਦਰਜਾ ਪਹਿਲਾ ਲਈ ੬ਵੀਂ ਤੋਂ ੮ਵੀਂ ਕਲਾਸ, ਦਰਜਾ ਦੂਜਾ ਲਈ ੯ਵੀਂ ਤੋਂ ੧੦+੨ ਕਲਾਸ, ਦਰਜਾ ਤੀਜਾ ਲਈ ਗ੍ਰੈਜੂਏਸ਼ਨ ਅਤੇ ਦਰਜਾ ਚੌਥਾ ਲਈ ਪੋਸਟ ਗ੍ਰੈਜੂਏਸ਼ਨ ਵਿਚ ਰੈਗੂਲਰ ਵਿਦਿਆ ਪ੍ਰਾਪਤ ਕਰ ਰਹੇ ਵਿਦਿਆਰਥੀ ਹੀ ਹਿੱਸਾ ਲੈ ਸਕਦੇ ਹਨ। ਧਾਰਮਿਕ ਪ੍ਰੀਖਿਆ ਵਿਚੋਂ ੩੩% ਅੰਕ ਲੈ ਕੇ ਪਾਸ ਹੋਣ ਵਾਲੇ ਵਿਦਿਆਰਥੀਆਂ ਨੂੰ ਸਰਟੀਫਿਕੇਟ, ੬੦% ਤੋਂ ਲੈ ਕੇ ੬੯.੯% ਤੀਕ ਅੰਕ ਪ੍ਰਾਪਤ ਕਰਨ ਵਾਲੇ ਵਿਦਿਆਰਥੀਆਂ ਨੂੰ ਮੈਡਲ, ੭੦% ਜਾਂ ਇਸ ਤੋਂ ਉਪਰ ਅੰਕ ਪ੍ਰਾਪਤ ਕਰਨ ਵਾਲੇ ਵਿਦਿਆਰਥੀਆਂ ਨੂੰ ਕ੍ਰਮਵਾਰ ੧੧੦੦, ੨੧੦੦, ੩੧੦੦ ਅਤੇ ੪੧੦੦ ਰੁਪਏ ਵਜ਼ੀਫਾ ਦਿੱਤਾ ਜਾਂਦਾ ਹੈ। ਚੌਹਾਂ ਦਰਜਿਆਂ ਵਿਚੋਂ ਮੈਰਿਟ ਵਿਚ ਪਹਿਲਾ, ਦੂਜਾ ਅਤੇ ਤੀਜਾ ਸਥਾਨ ਪ੍ਰਾਪਤ ਕਰਨ ਵਾਲੇ ਵਿਦਿਆਰਥੀਆਂ ਨੂੰ ਵਜ਼ੀਫੇ ਤੋਂ ਇਲਾਵਾ ਕ੍ਰਮਵਾਰ ੫੧੦੦, ੪੧੦੦, ੩੧੦੦ ਰੁਪਏ ਵਿਸ਼ੇਸ਼ ਇਨਾਮ ਅਤੇ ਸਨਮਾਨ ਚਿੰਨ੍ਹ ਦੇ ਕੇ ਸਨਮਾਨਿਤ ਕੀਤਾ ਜਾਂਦਾ ਹੈ।

ਧਾਰਮਿਕ ਪ੍ਰੀਖਿਆ ਦੀ ਦਰਜੇਵਾਰ ਪ੍ਰਤੀ ਵਿਦਿਆਰਥੀ ਦਾਖਲਾ ਫੀਸ ੫, ੧੦, ੧੫ ਅਤੇ ੨੦ ਰੁਪਏ ਨਿਰਧਾਰਤ ਕੀਤੀ ਗਈ ਹੈ। ਵਧੇਰੇ ਜਾਣਕਾਰੀ ਲਈ ੦੧੮੩- ੨੫੫੩੯੫੬-੫੯ ਦੇ ਐਕਸਟੈਂਸ਼ਨ ਨੰਬਰ ੩੦੫ ਪੁਰ ਸੰਪਰਕ ਕੀਤਾ ਜਾ ਸਕਦਾ ਹੈ।

**ਨੋਟ:-** ਵਿਦਿਆਰਥੀਆਂ ਨੂੰ ਸਿਲੇਬਸ ਨਾਲ ਸਬੰਧਤ ਪੁਸਤਕਾਂ (ਗੁਰਮਤਿ ਗਿਆਨ) ਸਕੂਲ/ਕਾਲਜ ਦੇ ਮੁਖੀ ਦੀ ਤਸਦੀਕ ਤੇ ਅੱਧੀ ਕੀਮਤ ਪੁਰ ਦਿੱਤੀਆਂ ਜਾਣਗੀਆਂ।

ਹਿਸਾਬ-ਕਿਤਾਬ

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਫਰਵਰੀ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਅਣਦਿੱਤੀ ਤਨਖ਼ਾਹ | ੭੦੩/੨ | ੧੭੫੧੬ | ੨੮੭੭੯ |
| ੨ | ਅਮਾਨਤ ਮੈਡੀਕਲ ਬੀਮਾ ਮੁਲਾਜ਼ਮਾਂ | ੩੧੬/੧ | | ੯੫੧੫੫੨ |
| ੩ | ਆਮਦਨ ਗੁ:ਗਜ਼ਟ | ੧੬੪/੧ | | ੨੦੦ |
| ੪ | ਇਲਾਹਾਬਾਦ ਬੈਂਕ ਕੱਟੜਾ ਆਹਲੂਵਾਲੀਆ ਖਾਤਾ ਨੰ. ੮੬੯੪/੧੭੯੩੦ | ੧੫੦੪/੪ | ੨੫੦੩੬੦੦੧੮ | ੨੫੦੦੪੬੩੭੧ |
| ੫ | ਇੰਟਰਨੈਟ | ੮੨੮/੨ | ੫੦੦ | |
| ੬ | ਇੰਨਕਮ ਟੈਕਸ ਫਰਮਾਂ | ੧੭੪੭/੪ | ੧੦੩੫੨੦ | ੯੮੯੭੫ |
| ੭ | ਇੰਨਕਮ ਟੈਕਸ ਮੁਲਾਜ਼ਮਾਂ | ੧੭੭੦/੪ | ੧੬੧੨੭੦੧ | ੧੬੧੫੭੦੧ |
| ੮ | ਐਂਟਰਟੇਨਮੈਂਟ | ੧੯੬/੧ | ੨੩੬੬੦ | |
| ੯ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ. ੩੧੬੦੨੭ | ੧੬੦੫/੪ | ੧੫੬੩੭੦੬੯ | ੧੯੩੮੭੩੯੫੪ |
| ੧੦ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ | ੧੮੪/੧ | | ੪੮੫੨੫ |
| ੧੧ | ਕੰਪਿਊਟਰ ਖ਼ਰਚ | ੩੪੩/੧ | ੮੭੮੦ | |
| ੧੨ | ਖ਼ਰਚ ਗੁ: ਗਜ਼ਟ | ੧੭੦/੧ | ੬੪੩੦੮ | |
| ੧੩ | ਖ਼ਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੭੬੦/੨ | ੫੦੧੪੪੭ | ੮੯੫੫ |
| ੧੪ | ਖ਼ਰਚ ਗੱਡੀ (ਸਬ-ਆਫਿਸ ਚੰਡੀਗੜ੍ਹ) | ੩੯੩/੧ | ੭੪੨੮੪ | ੧੩੦੦੦ |
| ੧੫ | ਖ਼ਰਚ ਸਬ-ਆਫਿਸ ਚੰਡੀਗੜ੍ਹ | ੨੨੬/੧ | ੧੦੨੨੦੭੧ | |
| ੧੬ | ਖ਼ਰਚ ਸਬ-ਆਫਿਸ ਚੰਡੀਗੜ੍ਹ (ਐਂਟਰਟੇਨਮੈਂਟ) | ੧੧੦੪/੩ | ੨੮੯੬੬ | |
| ੧੭ | ਖ਼ਰਚ ਸਬ-ਆਫਿਸ ਚੰਡੀਗੜ੍ਹ (ਫੁਟਕਲ) | ੧੧੦੭/੩ | ੯੨੯੪੯ | |
| ੧੮ | ਖ਼ਰਚ ਸਬ-ਆਫਿਸ ਚੰਡੀਗੜ੍ਹ (ਬਿਜਲੀ, ਪਾਣੀ, ਟੈਲੀਫੋਨ) | ੧੧੦੦/੩ | ੧੨੨੪੪ | |
| ੧੯ | ਖ਼ਰਚ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੨੩੩/੧ | ੨੩੨੯੦੬ | |
| ੨੦ | ਖ਼ਰਚ ਸ੍ਰੀ ਕਲਗੀਧਰ ਨਿਵਾਸ (ਫੁਟਕਲ) | ੧੧੦੮/੩ | ੩੮੦ | |
| ੨੧ | ਜ਼ਮੀਨ-ਜਾਇਦਾਦ ਪਿੰਡ ਹਾਕੂਵਾਲ ਮਲੋਟ (੦੭ ਕਨਾਲ ੦੨ ਮਰਲੇ) | ੩੩੫/੧ | ੧੫੦੦੦੦੦ | |
| ੨੨ | ਟੈਲੀਫੋਨ ਇੰਟਰਨਲ | ੫੧੪/੨ | ੮੬੩੮ | |
| ੨੩ | ਟੈਲੀਫੋਨ ਦਫਤਰ | ੫੦੬/੨ | ੬੮੩੩ | |
| ੨੪ | ਠੇਕਾ ਜ਼ਮੀਨ ਗੁ:ਸਾਹਿਬ ਪਾ:ਛੇਵੀਂ ਤੇ ਦਸਵੀਂ ਪਿੰਡ ਥਰਾਜ ਭਗਤਾ ਭਾਈ, ਬਠਿੰਡਾ | ੩੮੭/੧ | | ੪੨੪੭੪੯ |
| ੨੫ | ਠੇਕਾ ਜ਼ਮੀਨ ਪਿੰਡ ਝੱਜੀਆਂ ਖੁਰਦ ਤਹਿ:ਬਟਾਲਾ | ੩੩੨/੧ | | ੨੦੧੨੫ |
| ੨੬ | ਠੇਕਾ ਜ਼ਮੀਨ ਪਿੰਡ ਲੇਦਾ ਖਾਸ, ਹਰਿਆਣਾ | ੩੮੯/੧ | | ੭੮੦੦ |

| | | | | |
|---|---|---|---|---|
| ੨੭ | ਡਾਕ ਖ਼ਰਚ | ੩੫੦/੧ | ੧੫੪੨੦ | |
| ੨੮ | ਤਨਖ਼ਾਹ ਅਤੇ ਬਿੱਲ ਸਬ-ਆਫਿਸ ਕੁਰੂਕਸ਼ੇਤਰ ਹਰਿਆਣਾ | ੮੦੬/੨ | ੪੭੪੯੫੫ | |
| ੨੯ | ਤਨਖ਼ਾਹ ਇੰਸਪੈਕਸ਼ਨ ਵਿਭਾਗ | ੫੩੪/੨ | ੫੦੪੦੫੫੫ | ੨੩੯੩੧੬ |
| ੩੦ | ਤਨਖ਼ਾਹ ਜਨਰਲ ਵਿਭਾਗ ਕਲਰਕ | ੫੨੭/੨ | ੧੬੩੨੧੮੩੯ | |
| ੩੧ | ਤਨਖ਼ਾਹ ਸਟਾਫ ਆਨ ਡੈਪੂਟੇਸ਼ਨ | ੫੫੮/੨ | ੧੯੩੮੪੪ | ੧੪੭੫੯੪ |
| ੩੨ | ਦਸਵੰਧ ਗੁ:ਸਾਹਿਬਾਨ ਦਫਾ ੮੫ ਤੋਂ | ੧੬/੧ | | ੫੬੧੨੨੧੧੯ |
| ੩੩ | ਦਸਵੰਧ ਗੁ:ਸਾਹਿਬਾਨ ਦਫਾ ੮੭ ਤੋਂ | ੧੨੮/੧ | | ੫੫੮੬੬੭੫ |
| ੩੪ | ਪਬਲੀਸਿਟੀ | ੩੦੩/੧ | ੩੨੩੧੧੭ | |
| ੩੫ | ਪ੍ਰੋਫੈਸ਼ਨਲ ਟੈਕਸ | ੧੧੯੩/੩ | ੨੯੪੩੦੦੦ | ੩੧੩੪੦੦ |
| ੩੬ | ਪੇਸ਼ਗੀ ਜਨਰਲ | ੧੦੧੭/੩ | ੨੬੦੪੭੧੪ | ੨੨੦੯੨੬੦ |
| ੩੭ | ਪੇਸ਼ਗੀ ਬੀਮਾ ਮੁਲਾਜ਼ਮਾਂ | ੨੦੭/੧ | | ੨੩੬੧੬੮ |
| ੩੮ | ਪੰਜਾਬ ਐਂਡ ਸਿੰਧ ਬੈਂਕ ਖਾਤਾ ਨੰ. ੨੧੨੩ | ੧੫੫੭/੪ | ੧੯੨੨੭੭੩੫ | ੨੬੬੭੬੦੩੪ |
| ੩੯ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ ਖਾਤਾ ਨੰ. ੫੭੪੪ | ੧੬੨੦/੪ | ੨੪੬੦੨੬੫੧ | ੧੫੩੭੩੨੭੫ |
| ੪੦ | ਫੁਟਕਲ | ੩੯੬/੧ | ੬੩੮੨੪ | ੭੬੦੦੦ |
| ੪੧ | ਬੈਂਕ ਆਫ ਇੰਡੀਆ ਖਾਤਾ ਨੰ. ੪੬੧੨ | ੧੬੮੮/੪ | ੨੭੦੦੦ | ੨੩੩੩੦੮ |
| ੪੨ | ਮਿਆਦੀ ਹਿਸਾਬ ਜਨਰਲ ਇੰਡੀਅਨ ਬੈਂਕ (ਪਹਿਲਾਂ ਇਲਾਹਾਬਾਦ ਬੈਂਕ) | ੧੭੩੫/੪ | ੨੫੦੦੦੦੦੦੦ | |
| ੪੩ | ਮੁਰੰਮਤ ਸਮਾਨ | ੨੬੯/੧ | ੨੪੭੦੪ | |
| ੪੪ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੮੬/੧ | ੧੦੦੩੯੧੩ | ੧੫੪੯੪੨ |
| ੪੫ | ਰੌਸ਼ਨੀ | ੮੧੭/੨ | ੨੬੭੦੩ | |
| ੪੬ | ਲੀਜ਼ ਡੀਡ ਜ਼ਮੀਨ ਖ਼ਾਲਸਾ ਕਾਲਜ ਪਟਿਆਲਾ | ੪੯੭/੧ | | ੨੦੩੦੪੭ |
| ੪੭ | ਵਰਦੀਆਂ ਮੁਲਾਜ਼ਮਾਂ | ੬੯੧/੨ | ੨੩੨੯੪ | |
| ੪੮ | ਵਸੂਲਣਯੋਗ ਤਨਖਾਹ | ੫੩੦/੨ | ੭੮੦ | ੭੮੦ |
| ੪੯ | ਵਿਕਰੀ ਸਟਾਕ ਸਟੇਸ਼ਨਰੀ | ੧੫੬/੧ | | ੪੧੦੧ |
| ੫੦ | ਸ/ਖ਼ਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੬੭੪/੨ | ੨੩੫੧੨੨ | |
| ੫੧ | ਸਟਾਕ ਵਰਦੀਆਂ ਮੁਲਾਜ਼ਮਾਂ | ੬੯੩/੨ | ੩੪੧੭੨੩ | |
| ੫੨ | ਸਟੇਟ ਬੈਂਕ ਆਫ ਇੰਡੀਆ ਖਾਤਾ ਨੰ. ੬੫੦੨੨੧੬੭੦੭੫ | ੧੬੫੫/੪ | ੮੫੪੦੩੦੭ | ੫੦੪੦੭੦੬੩ |
| ੫੩ | ਸਟੇਸ਼ਨਰੀ ਦਫਤਰ | ੨੫੦/੧ | ੫੪੭੮੪ | |
| ੫੪ | ਸਫ਼ਰ-ਖ਼ਰਚ ਮੁਲਾਜ਼ਮਾਂ | ੬੩੪/੨ | ੫੭੮੫੯੭ | |
| ੫੫ | ਸਬ-ਆਫਿਸ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ | ੩੭੫/੧ | ੨੮੪੪੭੬ | |
| ੫੬ | ਸਬ-ਆਫਿਸ ਤਲਵੰਡੀ ਸਾਬੋ, ਬਠਿੰਡਾ | ੩੭੦/੧ | ੩੮੯੬੩੮ | |
| ੫੭ | ਸਮਾਨ ਕੰਪਿਊਟਰ | ੩੩੭/੧ | ੪੧੭੫੦ | |
| ੫੮ | ਸਮਾਨ ਗੁ:ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੧੯੦/੧ | ੧੮੧੫ | |

| | | | | |
|---|---|---|---|---|
| ੫੯ | ਸਮਾਨ ਤੇ ਫਰਨੀਚਰ ਦਫਤਰ | ੨੫੯/੧ | ੯੯੯੬੨ | |
| ੬੦ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੧੦੫੦/੩ | ੧੮੯੧੮ | |
| ੬੧ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ ਮਾਰਕੰਡਾ ਹਰਿਆਣਾ | ੭੮੫/੨ | ੫੦੦੦੦੦੦ | ੫੧੦੦੦੦੦ |
| ੬੨ | ਸੀ.ਸੀ.ਟੀ.ਵੀ. ਕੈਮਰੇ | ੩੫੫/੧ | ੩੧੯੦੦ | |
| ੬੩ | ਸੂਦ ਬੈਂਕਾਂ | ੧੭੦੮/੪ | | ੮੪੭੬੪ |
| ੬੪ | ਸੌ ਸਾਲਾ ਸਥਾਪਨਾ ਦਿਵਸ ਸ਼੍ਰੋਮਣੀ ਕਮੇਟੀ | ੧੩੦੯/੩ | ੨੯੩੧੭੮ | |
| | | **ਜੋੜ** | **੬੧੦੨੯੮੨੬੮** | **੬੧੦੩੦੬੫੩੨** |
| | | **ਹੱਥ ਦੀ ਬਾਕੀ** | **੬੫੫੧੮੫** | **੬੪੬੯੨੧** |
| | | **ਕੁੱਲ ਜੋੜ** | **੬੧੦੯੫੩੪੫੩** | **੬੧੦੯੫੩੪੫੩** |

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ/ਐਡੀ: ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।
## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਮਾਰਚ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੫੫ | 0.00 | ੯੮੧੩੯੩੭੭.00 |
| ੨ | ਧਾਰਮਿਕ ਫੰਡ ੮੭ | ੯੫ | 0.00 | ੧੩੭੮੩੬੨.00 |
| ੩ | ਪ੍ਰਚਾਰ ਸਹਾਇਤਾ | ੧੩੦ | ੧੨੦੦.00 | ੫੭੫੬੭੫.00 |
| ੪ | ਸੂਦ ਬੈਂਕਾਂ | ੧੫੫ | ੨੪੮੩.00 | ੧੩੪੦੪੩੯੧.੬੬ |
| ੫ | ਧਾਰਮਿਕ ਪ੍ਰੀਖਿਆ ਵਜ਼ੀਫੇ | ੧੭੭ | ੧੧੨੩੩੬੭.00 | ੩੨੪੭੫.00 |
| ੬ | ਪੱਤਰ ਵਿਹਾਰ ਕੋਰਸ ਤੇ ਖੋਜ ਕੇਂਦਰ | ੨੦੭ | ੪੭੯੧੮੪.00 | ੯੦੦੦.00 |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੪੬ | ੧੬੮੪੧੦੯.00 | ੨੪੩੨੦੦.00 |
| ੮ | ਗੁਰਮਤਿ ਗਿਆਨ ਹਿੰਦੀ | ੨੬੯ | ੨੭੭੫੨੦.00 | ੨੯੪੮੦.00 |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੨ | ੧੧੯੯੮੯੨.00 | ੨੧੯੧੬੨.00 |
| ੧੦ | ਕਿਰਾਇਆ ਕਮਰੇ ਸ੍ਰੀ ਗੁਰੂ ਰਾਮਦਾਸ ਨਿਵਾਸ, ਕੁਰੂਕਸ਼ੇਤਰ | ੨੯੭ | 0.00 | ੧੯੮੩੦੦.00 |
| ੧੧ | ਕਿਰਾ: ਦੁਕਾਨਾਂ ਤੇ ਫਲੈਟਸ ਸਿੱਖ ਮਿਸ਼ਨ ਹਰਿਆਣਾ | ੩੦੭ | 0.00 | ੧੪੧੦੮੬.00 |
| ੧੨ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੧੫ | 0.00 | ੨੮੧੧੨੮.00 |
| ੧੩ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ੍ਰੀਦ) | ੩੨੪ | ੧੫੪੬੬੫੬.00 | 0.00 |
| ੧੪ | ਲਿਟਰੇਚਰ ਫੁਟਕਲ | ੩੨੯ | ੩੨੮੩੯.00 | 0.00 |
| ੧੫ | ਗੁਰਦੁਆਰਾ ਗਜ਼ਟ ਦਾ ਹਿੱਸਾ | ੩੩੪ | ੫੪੬੩੨.00 | 0.00 |
| ੧੬ | ਉੱਚ-ਹਸਤੀਆਂ, ਪੰਥਕ-ਵਿਦਵਾਨਾਂ ਅਤੇ ਵੱਖ-ਵੱਖ ਖੇਤਰਾਂ ਵਿੱਚ ਨਾਮ ਰੌਸ਼ਨ ਕਰਨ ਵਾਲੇ ਸਿੱਖ ਵਿਦਿਆਰਥੀਆਂ ਨੂੰ ਸਨਮਾਨ | ੩੩੫ | ੨੧੦੦੦.00 | 0.00 |
| ੧੭ | ਸਟੇਸ਼ਨਰੀ ਛਪਾਈ | ੩੪੪ | ੨੪੦੩੮੯.00 | 0.00 |
| ੧੮ | ਤਨਖ਼ਾਹ ਸਟਾਫ਼ ਦਫ਼ਤਰ | ੩੫੩ | ੩੯੫੩੫੧੭.00 | ੧੦੫੦੦.00 |
| ੧੯ | ਤਨਖ਼ਾਹ ਸਟਾਫ਼ ਲਿਟਰੇਚਰ ਅਤੇ ਕਮਿਸ਼ਨ ਆਦਿ | ੩੫੯ | ੭੧੬੨੨੮.00 | 0.00 |
| ੨੦ | ਤਨਖ਼ਾਹ ਤੇ ਸਫ਼ਰ ਖ਼ਰਚ ਅਲਾਊਂਸ ਡਰਾਈਵਰਜ਼ | ੩੬੮ | ੭੭੯੩੯੮.00 | 0.00 |
| ੨੧ | ਤਨਖ਼ਾਹ ਧਾਰਮਿਕ ਟੀਚਰ | ੩੭੯ | ੧੦੫੬੭੫੯.00 | 0.00 |
| ੨੨ | ਡਾਕ ਤੇ ਤਾਰ ਖ਼ਰਚ | ੩੮੫ | ੧੦੦੯੧.00 | 0.00 |
| ੨੩ | ਕਮਿਸ਼ਨ ਬੈਂਕਾਂ | ੩੯੨ | ੨੪੮੯੬.00 | 0.00 |
| ੨੪ | ਫਿਲਮਾਂ ਰਾਹੀਂ ਪ੍ਰਚਾਰ (ਤਨਖ਼ਾਹ ਫਿਲਮ ਉਪਰੇ:, ਮੁੰਰ: ਤੇ ਸ:ਖ: ਆਦਿ) | ੪੦੩ | ੨੮੮੮੯੪.00 | 0.00 |
| ੨੫ | ਖ਼ਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੩੬ | ੬੩੮੩੩੩.00 | 0.00 |
| ੨੬ | ਮੁਕੱਦਮੇ | ੪੪੮ | ੧੬੫੪੪੯੧.00 | 0.00 |
| ੨੭ | ਟੈਲੀਫੋਨ | ੪੬੭ | ੨੭੪੯੭.00 | 0.00 |

| | | | | |
|---|---|---|---|---|
| ੨੮ | ਮੁਰੰਮਤ ਸਮਾਨ ਦਫ਼ਤਰ | ੪੭੩ | ੭੨੧੫.੦੦ | ੦.੦੦ |
| ੨੯ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੮੨ | ੪੮੮੦.੦੦ | ੦.੦੦ |
| ੩੦ | ਐਂਟਰਟੇਨਮੈਂਟ (ਆਉ ਭਗਤ) | ੫੦੩ | ੨੯੩੮੮.੦੦ | ੦.੦੦ |
| ੩੧ | ਵਰਦੀਆਂ ਮੁਲਾਜ਼ਮਾਂ | ੫੦੮ | ੨੪੫੯੩.੦੦ | ੦.੦੦ |
| ੩੨ | ਸਫ਼ਰ ਖ਼ਰਚ ਮੁਲਾਜ਼ਮਾਂ | ੫੨੩ | ੨੯੩੮੫.੦੦ | ੦.੦੦ |
| ੩੩ | ਫੁਟਕਲ ਦਫ਼ਤਰ ਤੇ ਰੌਸ਼ਨੀ | ੫੪੩ | ੪੦੦੦੩.੦੦ | ੫੦੦.੦੦ |
| ੩੪ | ਬੀਮਾ ਗੱਡੀਆਂ ਤੇ ਕੈਸ਼ | ੫੫੩ | ੩੩੨੮੪.੦੦ | ੧੩੪੦੭੬.੦੦ |
| ੩੫ | ਬੀਮਾਂ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੭੦ | ੦.੦੦ | ੧੮੫੦੧.੦੦ |
| ੩੬ | ਗਰੈਚੂਇਟੀ ਤੇ ਛੁੱਟੀਆਂ ਆਦਿ (ਸ਼੍ਰੋਮਣੀ ਕਮੇਟੀ ਨੂੰ) | ੫੭੭ | ੧੦੦੦੦੦੦੦.੦੦ | ੦.੦੦ |
| ੩੭ | ਸ਼ਤਾਬਦੀਆਂ ਸਮਾਰੋਹ | ੬੩੪ | ੧੩੫੦੫੮੧੧.੦੦ | ੧੧੧੨੭੭੨੦.੦੦ |
| ੩੮ | ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੌਹੜ | ੬੯੩ | ੮੫੭੬੭੫.੦੦ | ੨੭੭੮੬.੦੦ |
| ੩੯ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੭੦੧ | ੨੦੩੯੬੬.੦੦ | ੦.੦੦ |
| ੪੦ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੭੧੪ | ੪੧੫੬੭੩.੦੦ | ੨੫੦੦੦.੦੦ |
| ੪੧ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੭੨੭ | ੧੫੧੯੭੭.੦੦ | ੨੯੪੧.੦੦ |
| ੪੨ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੭੩੭ | ੨੨੯੬੫੯.੦੦ | ੦.੦੦ |
| ੪੩ | ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੭੪੬ | ੨੦੩੭੮.੦੦ | ੦.੦੦ |
| ੪੪ | ਗੁਰ: ਸੰਗੀਤ ਵਿਦਿਆਲੇ:(ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾਮਾਲਾ ਸੰਗਰੂਰ) ਤਨ:, ਸ:ਖ: ਤੇ ਫੁਟ:ਆਦਿ | ੭੬੭ | ੪੭੮੩੬੬.੦੦ | ੦.੦੦ |
| ੪੫ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖਾਹਾਂ, ਸਫ਼ਰ ਖ਼ਰਚ ਤੇ ਫੁਟਕਲ ਆਦਿ | ੭੯੩ | ੭੧੧੦੩੦.੦੦ | ੦.੦੦ |
| ੪੬ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੮੦੬ | ੯੭੪੪੫.੦੦ | ੦.੦੦ |
| ੪੭ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ਼, (ਤਨਖ਼ਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੮੨੨ | ੮੫੫੯੮੬.੦੦ | ੪੦੬੨੨.੦੦ |
| ੪੮ | ਮੁਰਮੰਤ ਇਮਾਰਤਾਂ (ਮਿਸ਼: ਕਾਲਜ ਅੰਮ੍ਰਿਤਸਰ, ਗੁਰਮਤਿ ਇੰ: ਤਲਵੰਡੀ ਸਾਬ੍ਹੋ, ਸੁਲਤਾਨਪੁਰ ਲੋਧੀ, ਸ੍ਰੀ ਅਨੰਦਪੁਰ ਸਾਹਿਬ, ਡੇਰਾ ਬਾਬਾ ਨਾਨਕ ਅਤੇ ਬਰਨਾਲਾ | ੮੩੦ | ੪੦੩੪੭੪.੦੦ | ੦.੦੦ |
| ੪੯ | ਤਨਖ਼ਾਹ ਭਾਈ ਨਗਾਹੀਆ ਜੀ ਪਬ:ਸਕੂਲ ਫਾਰ ਡੈਫ ਆਲਮਗੀਰ ਲੁਧਿਆਣਾ | ੮੩੬ | ੧੫੨੪੧੦.੦੦ | ੦.੦੦ |
| ੫੦ | ਤਨਖ਼ਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੫੧ | ੭੪੪੭੮੩੧.੦੦ | ੦.੦੦ |
| ੫੧ | ਸਫ਼ਰ ਖ਼ਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੬੪ | ੬੧੩੦੧੩.੦੦ | ੨੩੮੬.੦੦ |
| ੫੨ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ | | | |

| | | | |
|---|---|---|---|
| ਅਤੇ ਗੁਰਮਤਿ ਦਸਤਾਰ ਸਮਾਗਮ | ੯੯੦ | ੯੧੬੬੪੪.੦੦ | ੧੧੪੭੫.੦੦ |
| ੫੩ ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੯੨੦ | ੬੪੬੭੯੮.੦੦ | ੩੦੯੫.੦੦ |
| ੫੪ ਫੁਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੯੩੦ | ੧੦੧੨੩੪.੦੦ | ੦.੦੦ |
| ੫੫ ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੯੪੨ | ੧੩੧੬੯੯.੦੦ | ੦.੦੦ |
| ੫੬ ਗੁਰ:ਵਿਦਿਆਲਾ ਸ਼ੇਖੂਪੁਰਾ ਮੰਚੂਰੀ,ਕਰਨਾਲ ਤਨ:,ਵਜੀ:, ਸ:ਖ਼ਰਚ ਤੇ ਫੁਟ: | ੯੫੮ | ੨੩੯੮੭੭.੦੦ | ੦.੦੦ |
| ੫੭ ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ,ਬਿੱਲ ਅਤੇ ਫੁਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ (ਗੁ: ਪਲਾਹ ਸਾਹਿਬ, ਊਨਾ) | ੯੬੬ | ੧੮੩੯੯੪.੦੦ | ੦.੦੦ |
| ੫੮ ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਰਾਜਿਸਥਾਨ ਸਿੱਖ ਮਿਸ਼ਨ (ਬੁੱਢਾ ਜੌਹੜ) | ੯੭੬ | ੫੮੨੨੮.੦੦ | ੦.੦੦ |
| ੫੯ ਤਨ:ਸਫ਼ਰ ਖ਼ਰਚ ਸਟਾਫ਼ (ਹਾਪੜ) ਯੂ.ਪੀ.,ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੧੦੦੭ | ੧੭੭੫੩੩੩.੦੦ | ੦.੦੦ |
| ੬੦ ਦੀਵਾਨ, ਮੇਲੇ, ਕੈਂਪਸ, ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ, ਖ਼ਰਚ ਗੱਡੀਆਂ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੧੫ | ੬੪੪੪੮.੦੦ | ੦.੦੦ |
| ੬੧ ਮੁਰੰਮਤ ਇਮਾ: ਹਾਪੜ ਅਤੇ ਅਲੀਗੜ ਯੂ.ਪੀ., ਦਿੱਲੀ ਅਤੇ ਮੱਧ ਪਦੇਸ ਮਿਸ਼ਨ | ੧੦੨੩ | ੭੩੪੦.੦੦ | ੦.੦੦ |
| ੬੨ ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਮਾਨ (ਹਾਪੜ) ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੨੮ | ੧੦੫੪੦੯.੦੦ | ੨੦੪੪.੦੦ |
| ੬੩ ਫੁਟਕਲ ਦਫ਼ਤਰ ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੩੬ | ੬੫੪੧੮.੦੦ | ੦.੦੦ |
| ੬੪ ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾ ਸ਼ਾਹਜਹਾਨਪੁਰ ਯੂ.ਪੀ. | ੧੦੪੭ | ੧੩੫੨੪੯.੦੦ | ੦.੦੦ |
| ੬੫ ਗੁਰਦੁਆਰਾ ਗੁਰੂ ਨਾਨਕ ਦਰਬਾਰ ਯੂ.ਪੀ. | ੧੦੫੫ | ੬੩੧੨੨.੦੦ | ੯੯੭੯੫੩.੦੦ |
| ੬੬ ਗੁਰ: ਸਾਹਿਬਾਨ ਨੱਕਾ ਕੂਆਂ, ਸੰਤ ਸਭਾ ਨਗੀਨਾ, ਬ੍ਰਿੰਦਾਬਨ, ਗੜਮੁਕਤੇਸਰ ਯੂ.ਪੀ. | ੧੦੬੬ | ੩੪੨੫੮.੦੦ | ੯੪੭੫੫.੦੦ |
| ੬੭ ਸੰਗੀਤ ਵਿਦਿਆਲਾ ਬਗੜੀ ਗਜਰੋਲਾ ਯੂ.ਪੀ. | ੧੦੭੪ | ੯੯੯੮.੦੦ | ੦.੦੦ |
| ੬੮ ਗੁ: ਭਗਤ ਕਬੀਰ ਜੀ ਮਗਹਰ ਗੋਰਖਪੁਰ ਯੂ.ਪੀ. | ੧੦੮੩ | ੧੦੨੦੨੫.੦੦ | ੪੫੯੦੦੦.੦੦ |
| ੬੯ ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿੱਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ (ਬਿੱਲ ਫੁਟਕਲ ਆਦਿ) ਅਹਿਮਦਾਬਾਦ, ਗੁਜਰਾਤ | ੧੦੯੯ | ੧੦੧੬੧੨.੦੦ | ੦.੦੦ |
| ੭੦ ਤਨ: ਤੇ ਸਫ਼ਰ ਖ਼ਰਚ ਸਟਾਫ਼ ਛੱਤੀਸਗੜ੍ਹ ਸਿੱਖ ਮਿਸ਼ਨ ਬਿੱਲ ਫੁਟਕਲ ਆਦਿ | ੧੧੧੦ | ੨੨੪੮੦੯.੦੦ | ੦.੦੦ |

| | | | | |
|---|---|---|---|---|
| ੭੧ | ਦੀਵਾਨ, ਮੇਲੇ, ਕੈਂਪਸ ਤੇ ਫ਼ਿਲਮਾਂ ਰਾਹੀਂ ਪ੍ਰਚਾਰ , ਗੁਰਮਤਿ ਦਸਤਾਰ ਸਮਾਗਮ ਛੱਤੀਸਗੜ੍ਹ ਮਿਸ਼ਨ | ੧੧੧੩ | ੩੨੮੦੪.੦੦ | ੦.੦੦ |
| ੭੨ | ਗੁਰੂ ਨਾਨਕ ਦੇਵ ਗੁ:ਵਿਦਿ: ਛੱਤੀਸਗੜ੍ਹ ਮਿਸ਼ਨ (ਤਨ:ਸਫ਼ਰ ਖ਼ਰਚ ਅਤੇ ਬਿੱਲ ਆਦਿ) | ੧੧੨੫ | ੧੧੦੧੦੫.੦੦ | ੭੫੨੩੫.੦੦ |
| ੭੩ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੩੪ | ੪੦੩੨੮੬.੦੦ | ੦.੦੦ |
| ੭੪ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ, ਗੁਰਮਤਿ ਦਸਤਾਰ ਸਮਾਗਮ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੩੮ | ੧੧੨੬੧.੦੦ | ੦.੦੦ |
| ੭੫ | ਫੁਟਕਲ ਦਫ਼ਤਰ ਲੰਗਰ (ਆਉ ਭਗਤ) ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੪੪ | ੫੫੮੦.੦੦ | ੦.੦੦ |
| ੭੬ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਉਤਰਾਂਚਲ ਸਿੱਖ ਮਿਸ਼ਨ , ਫੁਟਕਲ ਆਦਿ (ਕਾਸ਼ੀਪੁਰ) | ੧੧੫੩ | ੩੦੫੮੬੩.੦੦ | ੦.੦੦ |
| ੭੭ | ਤਨਖ਼ਾਹ, ਸਫ਼ਰ ਖ਼ਰਚ ਆਦਿ ਸਿੱਖ ਮਿਸ਼ਨ ਨੇਪਾਲ | ੧੧੬੫ | ੧੦੮੫੦.੦੦ | ੦.੦੦ |
| ੭੮ | ਸਹਾਇਤਾ ਭੇਟਾ ਰਹਿਤ ਪਾਵਨ ਸਰੂਪ | ੧੧੬੯ | ੮੪੦੦.੦੦ | ੦.੦੦ |
| ੭੯ | ਸਹਾਇਤਾ ਲਾਇਬ੍ਰੇਰੀਆਂ ਲਿਟਰੇਚਰ ਆਦਿ | ੧੧੭੭ | ੩੭੩੩੦੭.੦੦ | ੧੧੮੨੫.੦੦ |
| ੮੦ | ਸਹਾਇਤਾ ਗੁਰਦੁਆਰਾ ਸਾਹਿਬਾਨ | ੧੨੦੪ | ੬੬੭੭੫੫੩.੦੦ | ੧੨੧੦੦੦.੦੦ |
| ੮੧ | ਸਹਾਇਤਾ ਭੇਟਾ ਰਹਿਤ ਕੀਰਤਨੀ ਸਾਜ | ੧੨੪੮ | ੧੩੬੦੦੦.੦੦ | ੦.੦੦ |
| ੮੨ | ਸਹਾਇਤਾ ਪੰਜਾਬ ਤੋਂ ਬਾਹਰਲੇ ਗੁਰਦੁਆਰਾ ਸਾਹਿਬਾਨ | ੧੨੫੯ | ੬੦੦੦੦੦.੦੦ | ੦.੦੦ |
| ੮੩ | ਸਹਾਇਤਾ ਧਾਰਮਿਕ ਵਿਦਿਆ ਸਕੂਲਾਂ/ਕਾਲਜਾਂ, ਯੂਨੀਵਰਸਿਟੀ | ੧੨੮੨ | ੯੧੩੮੫੦.੦੦ | ੦.੦੦ |
| ੮੪ | ਸਹਾਇਤਾ ਧਰਮ ਪ੍ਰਚਾਰ ਵਿਦਿਆਰਥੀ ਖੇਤਰ ਅਤੇ ਸਿੱਖ ਸ਼ਸਤਰ ਵਿਦਿਆ (ਗਤਕਾ) | ੧੨੯੭ | ੬੯੮੪੨੫.੦੦ | ੦.੦੦ |
| ੮੫ | ਸਹਾਇਤਾ ਗਰੀਬ ਸਿੱਖਾਂ ਦੇ ਵਿਆਹ ਅਤੇ ਮੌਤ ਸਮੇਂ ਅੰਤਿਮ ਅਰਦਾਸ ਦੇ ਸ੍ਰੀ ਅਖੰਡ ਪਾਠ ਸਾਹਿਬ ਲਈ ਭੇਟਾ | ੧੩੧੫ | ੨੦੦੦੦.੦੦ | ੦.੦੦ |
| ੮੬ | ਸਹਾਇਤਾ ਪੀੜ੍ਹਤ ਪਰਿਵਾਰ | ੧੨੩੮ | ੯੬੮੮੩੦੦.੦੦ | ੧੮੦੦੦.੦੦ |
| ੮੭ | ਸਹਾਇਤਾ ਧਾਰਮਿਕ, ਪੰਥਕ ਤੇ ਸਮਾਜ ਸੇਵੀ ਸੰਸਥਾਵਾਂ, ਪਿੰਡਾਂ ਦੇ ਗ੍ਰੰਥੀ ਸਿੰਘਾਂ ਰਾਹੀਂ ਪ੍ਰਚਾਰ, ਪੰਥਕ ਵਿਦਿਵਾਨਾਂ ਨੂੰ ਸਨਮਾਨ | ੧੪੦੩ | ੯੭੯੭੬੫.੦੦ | ੧੦੦੦੦੦.੦੦ |
| ੮੮ | ਸਹਾਇਤਾ ਮੁਫਤ ਵਿਦਿਆ ਅੰਮ੍ਰਿਤਧਾਰੀ ਵਿਦਿਆਰਥੀ (ਸ਼ੋ:ਗੁ:ਪ੍ਰ:ਕਮੇਟੀ ਨੂੰ) | ੧੪੨੩ | ੬੬੭੪੬੦੦.੦੦ | ੦.੦੦ |
| ੮੯ | ਸਹਾਇਤਾ ਖ਼ਾਲਸਾਈ ਖੇਡਾ (ਹਾਕੀ) (ਸ਼੍ਰੋ:ਗੁ:ਪ੍ਰ:ਕਮੇਟੀ ਨੂੰ) | ੧੪੩੧ | ੨੫੦੦੦੦੦.੦੦ | ੦.੦੦ |
| ੯੦ | ਸਹਾਇਤਾ ਗੁਰਦੁਆਰਾ ਸਾਹਿਬਾਨ, ਪੀੜ੍ਹਤ ਪਰੀਵਾਰ, ਲਾਇਬ੍ਰੇਰੀਆ ਆਦਿ ਹਰਿਆਣਾ ਸਿੱਖ ਮਿਸ਼ਨ | ੧੪੩੭ | ੧੮੪੦੯੮੮.੦੦ | ੦.੦੦ |
| ੯੧ | ਸਹਾਇਤਾ ਬੀਬੀ ਭਾਨੀ ਕੰਨਿਆ ਨੇਤਰਹੀਣ ਵਿਦਿ: ਸੰਨ ਸਾਹਿਬ ਛੇਹਰਟਾ ਰੋਡ ਸ੍ਰੀ ਅੰਮ੍ਰਿਤਸਰ | ੧੪੬੦ | ੫੦੦੦੦.੦੦ | ੦.੦੦ |
| ੯੨ | ਸਟਾਕ ਲਿਟਰੇਚਰ, ਡਾਇਰੀ, ਕੈਲੰਡਰ ਆਦਿ (ਛਪਾਈ) | | | |

| | | | |
|---|---|---|---|
| ਪੂੰਜੀਗਤ ਖ਼ਰਚੇ | ੧੫੧੫ | ੧੦੧੬੯੯੮.੦੦ | ੪੩੦੮੦੯.੦੦ |
| ੯੩ ਸਟਾਕ ਕਕਾਰ ਅੰਮ੍ਰਿਤ ਸੰਚਾਰ | ੧੫੩੫ | ੭੭੦੭੮੭.੦੦ | ੬੯੨੬੭੦.੦੦ |
| ੯੪ ਸਟਾਕ ਸਿਰਪਾਉ | ੧੫੪੫ | ੧੫੨੦੯੮.੦੦ | ੨੧੭੭੦੬.੦੦ |
| ੯੫ ਸਮਾਨ ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੧੫੬੯ | ੧੫੦੦੦.੦੦ | ੦.੦੦ |
| ੯੬ ਸਮਾਨ ਸ਼ਹੀਦ ਸਿੱਖ ਮਿ: ਕਾਲਜ ਅੰਮ੍ਰਿਤਸਰ ਤੇ ਬੁੱਢਾ ਜੌਹੜ | ੧੫੮੭ | ੫੦੦੦.੦੦ | ੦.੦੦ |
| ੯੭ ਸਮਾਨ ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੧੫੯੫ | ੧੬੦੦੦.੦੦ | ੦.੦੦ |
| ੯੮ ਸਮਾਨ ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜਪੁਰ | ੧੫੯੭ | ੩੯੩.੦੦ | ੦.੦੦ |
| ੯੯ ਸਮਾਨ ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੧੫੯੯ | ੪੮੦੦੦.੦੦ | ੦.੦੦ |
| ੧੦੦ ਸਮਾਨ ਗੁਰ: ਟ੍ਰੇਨਿੰਗ ਕਾਲਜ ਸੁਲਤਾਨਪੁਰ ਲੋਧੀ | ੧੬੦੩ | ੮੬੩੦.੦੦ | ੦.੦੦ |
| ੧੦੧ ਸਮਾਨ ਦਫ਼ਤਰ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੧੬੦੯ | ੨੧੯੦੮੮.੦੦ | ੦.੦੦ |
| ੧੦੨ ਸਮਾਨ ਸਿੱਖ ਮਿਸ਼ਨ ਲਖਨਊ | ੧੬੧੪ | ੮੦੦੦.੦੦ | ੦.੦੦ |
| ੧੦੩ ਸਮਾਨ ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾ ਸ਼ਾਹਜਹਾਨਪੁਰ ਯੂ.ਪੀ | ੧੬੧੫ | ੧੭੩੭੮.੦੦ | ੦.੦੦ |
| ੧੦੪ ਸਮਾਨ ਗੁਰ:ਵਿਦਿ: ਬਾਬਾ ਦੀਪ ਸਿੰਘ ਬਰਨਾਲਾ | ੧੬੨੭ | ੧੮੮੮੦.੦੦ | ੦.੦੦ |
| ੧੦੫ ਸਮਾਨ ਗੁਰ: ਟ੍ਰੇਨਿੰਗ ਕਾਲਜ ਡੇਰਾ ਬਾਬਾ ਨਾਨਕ | ੧੬੨੯ | ੩੬੦.੦੦ | ੦.੦੦ |
| ੧੦੬ ਸਮਾਨ ਗੁ:ਸਾਹਿਬ ਭਗਤ ਕਬੀਰ ਜੀ ਮਗਹਰ ਗੋਰਖਪੁਰ ਯੂ.ਪੀ. | ੧੬੩੯ | ੧੦੫੦੦੦.੦੦ | ੦.੦੦ |
| ੧੦੭ ਇਮਾਰਤ ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਬਹਾਦਰਗੜ੍ਹ ਪਟਿਆਲਾ (ਸੀਮਿੰਟ) | ੧੭੦੮ | ੦.੦੦ | ੭੮੯੦.੦੦ |
| ੧੦੮ ਇਮਾਰਤ ਬਾਬਾ ਬੰਦਾ ਸਿੰਘ ਜੀ ਬਹਾਦਰ ਕਿਲ੍ਹਾਂ ਲੋਹਗੜ੍ਹ ਹਰਿ: | ੧੭੧੪ | ੭੭੯੮੩੦.੦੦ | ੦.੦੦ |
| ੧੦੯ ਆਮਦਨ ਕਰ | ੧੭੭੪ | ੮੮੩੭੬੦.੦੦ | ੪੧੮੨੬੦.੦੦ |
| ੧੧੦ ਟੀ.ਡੀ.ਐਸ. (ਅਦਾਇਗੀ ਯੋਗ) | ੧੭੯੮ | ੮੩੮੪੨.੦੦ | ੧੧੬੧੧੭.੦੦ |
| ੧੧੧ ਪ੍ਰੋਫੈਸ਼ਨਲ ਟੈਕਸ ਪੰਜਾਬ ਸਰਕਾਰ | ੧੮੫੯ | ੨੮੪੦੦੦.੦੦ | ੫੦੪੦੦.੦੦ |
| ੧੧੨ ਅਣਦਿੱਤੀ ਤਨਖ਼ਾਹ | ੨੦੦੯ | ੫੬੩੭.੦੦ | ੯੬੦੭.੦੦ |
| ੧੧੩ ਅਣਦਿੱਤੇ ਬਿਲਜ਼ | ੨੦੨੭ | ੧੭੩੪੪.੦੦ | ੮੪੨੩੮੨.੦੦ |
| ੧੧੪ ਅਣਦਿੱਤੇ ਬਿਲਜ਼ ਸ਼੍ਰੋਮਣੀ ਕਮੇਟੀ (ਗੁਰਬਾਣੀ ਤੇ ਗੁਰਮਤਿ ਲਿਟ: ਫੰਡ) | ੨੦੩੬ | ੨੪੨੪੫੧.੦੦ | ੨੪੩੬੬੩.੦੦ |
| ੧੧੫ ਅਮਾਨਤ ਜਨਰਲ | ੨੦੪੫ | ੧੯੮੦੦੦੦.੦੦ | ੦.੦੦ |
| ੧੧੬ ਪੇਸ਼ਗੀ ਜਨਰਲ | ੨੧੧੮ | ੧੧੭੮੦੫੫੧.੦੦ | ੧੬੯੩੫੭੮੮.੦੦ |
| ੧੧੭ ਜਮਾਨਤ ਵਿਦਿਆਰਥੀਆਂ | ੨੨੮੮ | ੦.੦੦ | ੭੪੦੦.੦੦ |
| ੧੧੮ ਜਮਾਨਤਾਂ ਜਨਰਲ ਤੇ ਠੇਕੇਦਾਰਾਂ | ੨੨੯੬ | ੦.੦੦ | ੧੯੫੪੦.੦੦ |
| ੧੧੯ ਅਮਾਨਤ ਕਿਰਾਇਆ ਤੇ ਬਿਜਲੀ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ | ੨੩੨੨ | ੧੧੩੮੩੧.੦੦ | ੧੧੩੮੩੧.੦੦ |

| | | | |
|---|---|---|---|
| (ਪੁਰਾਣਾ ੪੭੩੯ ) | ੨੮੨੫ | ੯੩੫.੦੦ | ੦.੦੦ |
| ੧੪੭ S.B a/c No ੫੨੦੧੦੧੨੩੬੭੫੮੪੪੨ ਯੂਨੀਅਨ ਬੈਂਕ ਆਂਫ ਇੰਡੀਆ ਸਿਟੀ ਸੈਂਟਰ ਅੰਮ੍ਰਿਤਸਰ (ਪੁਰਾਣਾ ੦੩੪੭੪ ) | ੨੮੩੩ | ੩੩੬੨.੦੦ | ੦.੦੦ |
| ੧੪੮ S.B a/c no.੪੯੩੫੫੪੨੭੪ Indian Bank, ਚੌਂਕ ਫਰੀਦ, ਅੰਮ੍ਰਿਤਸਰ | ੨੮੩੯ | ੫੩੫.੦੦ | ੦.੦੦ |
| ੧੪੯ S.B a/c no.੨੦੧੬੫੭੧੭੯੮੫ Indian Bank, ਕਟੜਾ ਆਹਲੂਵਾਲੀਆ, ਅੰਮ੍ਰਿਤਸਰ | ੨੮੪੧ | ੧੮੬੩੯.੦੦ | ੦.੦੦ |
| ੧੫੦ S.B a/c no.੦੧੯੬੨੦੧੦੦੧੮੨੧੦ OBC, ਰੇਲਵੇ ਰੋਡ, ਕੁਰੂਕਸ਼ੇਤਰ। | ੨੮੪੭ | ੯੪੭.੬੬ | ੦.੦੦ |
| ੧੫੧ S.B a/c no. ੧੦੯੧੧੦੧੦੦੦੦੫੫੨੫ ਯੂਨੀਅਨ ਬੈਂਕ ਆਂਫ ਇੰਡੀਆ, ਹਾਲ ਬਜ਼ਾਰ, ਅੰਮ੍ਰਿਤਸਰ | ੨੮੪੯ | ੬੫੫੨.੦੦ | ੭੦.੮੦ |
| ੧੫੨ S.B a/c no.੨੪੦੦੦ Overseas Bank, ਹਾਲ ਬਜਾਰ, ਅੰਮ੍ਰਿਤਸਰ | ੨੮੫੩ | ੯੨੯.੦੦ | ੮੫.੫੪ |
| ੧੫੩ S.B a/c no.੨੯੪੯੫ Canara Bank, ਧਰਮ ਸਿੰਘ ਮਾਰਕੀਟ, ਅੰਮ੍ਰਿਤਸਰ | ੨੮੫੯ | ੩੫੧੩੪.੦੦ | ੧੮.੦੦ |
| ੧੫੪ S.B a/c no.੨੧੧੫੧੦੧੦੧੩੦੯੪ Canara Bank, ਮੀਰਾ ਕੋਟ ਕਲਾਂ, ਅੰਮ੍ਰਿਤਸਰ | ੨੮੬੩ | ੭੧੮.੦੦ | ੦.੦੦ |
| ੧੫੫ S.B a/c no.੨੧੯੨੧ Induslnd Bank, ਮਾਲ ਰੋਡ, ਅੰਮ੍ਰਿਤਸਰ | ੨੮੬੫ | ੧੭੬੬.੦੦ | ੦.੦੦ |
| ੧੫੬ S.B a/c no.੦੦੬੬੦੧੦੦੩੨੩੩ ICICI Bank, ਮਾਲ ਰੋਡ, ਅੰਮ੍ਰਿਤਸਰ | ੨੮੬੯ | ੧੧੧੧੩੭੩੬੬.੦੦ | ੧੧੧੦੦੨੧੦੦.੦੦ |
| ੧੫੭ F.D a/c ICICI Bank , ਮਾਲ ਰੋਡ, ਅੰਮ੍ਰਿਤਸਰ | ੨੮੯੧ | ੦.੦੦ | ੧੦੦੦੦੦੦੦੦.੦੦ |
| ੧੫੮ S.B a/c no.੯੧੧੦੧੦੦੩੦੩੭੪੬੭੨ Axis Bank, ਕੋਰਟ ਰੋਡ, ਅੰਮ੍ਰਿਤਸਰ | ੨੮੯੮ | ੫੮੦੦੯੬੬.੦੦ | ੧੭੮੧੭੯੩੧.੮੦ |
| ੧੫੯ ਮਿਆਦੀ ਹਿਸਾਬ ਐਕਸਿਸ ਬੈਂਕ ਕੋਰਟ ਰੋਡ ਅੰਮ੍ਰਿਤਸਰ | ੨੯੦੫ | ੭੫੦੦੦੦੦.੦੦ | ੦.੦੦ |
| ੧੬੦ S.B a/c No ੭੮੩੬੦੧੦੦੦੦੫੪੦੪ ਬੈਂਕ ਆਫ ਬੜੌਦਾ ਮਾਲਵੀਆ ਰੋਡ (ਪੁਰਾਣਾ ੧੭੨੪) | ੨੯੦੭ | ੧੮੯੧.੦੦ | ੦.੦੦ |
| ੧੬੧ S.B a/c No ੦੮੧੧੬੫੫੬੪੨ ਕੋਟਿਕ ਮਹਿੰਦਰਾ ਬੈਂਕ ਮਾਲ ਰੋਡ | ੨੯੧੦ | ੩੯੭੬੦੮.੦੦ | ੦.੦੦ |
| ੧੬੨ S.B a/c ੦੦੫੬੦੬੦੪੦੧੦੦੦੧੨੬੨੬ ਜੰਮੂ ਐਂਡ ਕਸ਼ਮੀਰ ਬੈਂਕ ਸਾਸ਼ਤਰੀ ਮਾਰਕੀਟ ਅੰਮ੍ਰਿਤਸਰ ਮਤਾ ਨੰ: ੧੧੩ ਮਿਤੀ ੯-੨-੧੮ | ੨੯੧੫ | ੨੮੫੧੪.੦੦ | ੦.੦੦ |
| ੧੬੩ S.B a/c ੫੫੦੦੦੦੦੧੩੧੩ ਆਈ ਡੀ ਐਫ ਸੀ ਬੈਂਕ ਮਾਲ ਰੋਡ ਅੰਮ੍ਰਿਤਸਰ ਮਤਾ ੧੧੪੭ ਨੂੰ ੧੮-੯-੧੯ ਮਿਤੀ | ੨੯੨੫ | ੨੦੮੮੧੭.੦੦ | ੦.੦੦ |
| ੧੬੪ F.D a/c ਜਮਾਨਤਾ ਮੁਲਾਜ਼ਮਾਂ | ੨੯੩੯ | ੧੧੪੪੩੫.੦੦ | ੬੭੫੦੦.੦੦ |

| | | | |
|---|---|---|---|
| ੧੨੦ ਅਮਾਨਤ ਕਿਰਾਇਆ ਰੌਸ਼ਨੀ ਗੁ:ਮੰਜੀ ਸਾਹਿਬ ਆਲਮਗੀਰ | ੨੩੨੭ | ੫੩੧੬.੦੦ | ੦.੦੦ |
| ੧੨੧ ਅਮਾਨਤ ਕਿਰਾਇਆ ਸ੍ਰੀ ਫਤਹਿਗੜ੍ਹ ਸਾਹਿਬ | ੨੩੩੧ | ੩੨੦੦੦.੦੦ | ੮੦੦੦.੦੦ |
| ੧੨੨ ਅਮਾਨਤ ਕਿਰਾਇਆ ਤਲਵੰਡੀ ਸਾਬੋ, ਬਠਿੰਡਾ | ੨੩੩੯ | ੨੯੮੮੦੨.੦੦ | ੨੬੯੯੧.੦੦ |
| ੧੨੩ ਅਮਾਨਤ ਸ਼੍ਰੋਮਣੀ ਕਮੇਟੀ | ੨੩੫੪ | ੪੧੪੫੦.੦੦ | ੨੦੮੦੦.੦੦ |
| ੧੨੪ ਲੈਣ ਦੇਣ ਸ਼੍ਰੋਮਣੀ ਕਮੇਟੀ | ੨੩੫੯ | ੧੨੬੬੪.੦੦ | ੨੧੫੬੮੯੨.੦੦ |
| ੧੨੫ ਅਮਾਨਤ ਕਿਰਾਇਆ ਸ੍ਰੀ ਦੂਖ ਨਿਵਾਰਨ ਸਾਹਿਬ (ਗੁ:ਸ੍ਰੀ ਮੋਤੀ ਬਾਗ) ਪਟਿਆਲਾ | ੨੩੬੭ | ੨੮੭੯੯.੦੦ | ੭੫੦੦.੦੦ |
| ੧੨੬ ਅਮਾਨਤ ਕਿਰਾਇਆ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ | ੨੩੬੬ | ੧੫੯੩੯.੦੦ | ੧੨੯੮.੦੦ |
| ੧੨੭ ਅਮਾਨਤ ਮੁਲਾਜ਼ਮਾਂ ਭਲਾਈ ਪ੍ਰਚਾਰਕ ਸਾਹਿਬਾਨ | ੨੩੭੦ | ੦.੦੦ | ੯੬੪੦੦.੦੦ |
| ੧੨੮ ਪ੍ਰੋ: ਫੰਡ ਸਟਾਫ਼ | ੨੩੯੯ | ੩੫੮੩੬੨੬.੦੦ | ੩੫੮੩੬੨੬.੦੦ |
| ੧੨੯ ਕਰਜ਼ਾ ਪ੍ਰੋ: ਫੰਡ | ੨੪੩੫ | ੮੭੭੦੦.੦੦ | ੮੭੭੦੦.੦੦ |
| ੧੩੦ ਜਮਾਨਤਾਂ ਮੁਲਾਜ਼ਮਾਂ | ੨੪੧੧ | ੧੪੧੨੩.੦੦ | ੧੧੯੩੫.੦੦ |
| ੧੩੧ ਸਕਿਉਰਟੀ ਜਨਰਲ (ਟੈਲੀਫੋਨ, ਗੈਸ, ਬਿਜਲੀ ਆਦਿ) | ੨੪੨੬ | ੦.੦੦ | ੩੦੦੦੦.੦੦ |
| ੧੩੨ ਸੇਫ਼ ਖਾਤਾ | ੨੫੦੨ | ੨੬੨੬੦੩੩.੦੦ | ੧੦੦੦੦੦੦.੦੦ |
| ੧੩੩ S.B a/c no.੬੫੦੩੮੬੦੦੪੯੦ SBI, ਬਾਗ ਜਲਿਆਂਵਾਲਾ, ਅੰਮ੍ਰਿਤਸਰ | ੨੫੪੮ | ੧੦੧੨੪੧੮੪.੦੦ | ੨੦੮੭੯੮੬੪.੧੬ |
| ੧੩੪ S.B a/c no.੬੫੧੦੬੪੬੫੩੫੨ SBI, ਗੁ: ਸ੍ਰੀ ਦੂਖ ਨਿਵਾਰਨ ਸਾਹਿਬ ਪਟਿਆਲਾ | ੨੫੯੩ | ੩੨੬੩.੦੦ | ੦.੦੦ |
| ੧੩੫ S.B a/c no.੦੦੯੭੬੦੦੦/੦੦੦੭੦੧੨੭ PNB, ਬਾਗ ਜਲਿਆਂਵਾਲਾ, ਅੰਮ੍ਰਿਤਸਰ | ੨੫੯੯ | ੩੬੯.੦੦ | ੧੦੧੪.੮੦ |
| ੧੩੬ S.B a/c no.੭੪੭੯੦੦੦/੦੦੦੦੮੭੩੨ PNB, ਸਰਾਂਏ, ਅੰਮ੍ਰਿਤਸਰ | ੨੬੨੮ | ੫੪੫੬੦੭੭.੦੦ | ੭੭੬੫੫੯੨.੮੦ |
| ੧੩੭ S.B a/c no.੧੩੧੩੧੦੦੦੦੧੭੯੬੬ HDFC, ਗੋਲਡਨ ਟੈਂਪਲ, ਅੰਮ੍ਰਿਤਸਰ | ੨੬੮੧ | ੪੮੧੨੦੨੭੦.੦੦ | ੬੫੦੮੬੩੩੨.੦੦ |
| ੧੩੮ F.D a/c HDFC, ਗੋਲਡਨ ਟੈਂਪਲ, ਅੰਮ੍ਰਿਤਸਰ | ੨੭੧੨ | ੪੯੦੦੦੦੦੦.੦੦ | ੦.੦੦ |
| ੧੩੯ S.B a/c no.੨੪੮੦ PSB, ਸਰਾਂਏ ਅੰਮ੍ਰਿਤਸਰ | ੨੭੪੯ | ੧੨੫੪੦੧੯੦੦.੦੦ | ੧੨੨੯੫੮੪੧੩.੧੦ |
| ੧੪੦ F.d a/c ਸਰਾਂਏ ਅੰਮ੍ਰਿਤਸਰ | ੨੮੦੦ | ੧੧੫੧੮੧੯੩੫.੦੦ | ੧੮੧੯੩੫.੦੦ |
| ੧੪੧ S.B a/c no.੭੨੬੪ PSB, ਚੌਂਕ ਪ੍ਰਾਗਦਾਸ ਅੰਮ੍ਰਿਤਸਰ | ੨੮੦੧ | ੧੬੧.੦੦ | ੦.੦੦ |
| ੧੪੨ S.B a/c no.੧੪੦੮੯ PSB, ਚੌਂਕ ਘੰਟਾ-ਘਰ, ਅੰਮ੍ਰਿਤਸਰ | ੨੮੦੭ | ੯੦੧.੦੦ | ੦.੦੦ |
| ੧੪੩ S.B a/c no.੫੬੧੯ PSB, ਹਾਲ ਬਜਾਰ, ਅੰਮ੍ਰਿਤਸਰ | ੨੮੧੧ | ੪੧੩.੦੦ | ੦.੦੦ |
| ੧੪੪ S.B a/c no.੬੧੩੨ PSB, ਹਾਲ ਬਜਾਰ, ਅੰਮ੍ਰਿਤਸਰ | ੨੮੧੩ | ੩੮੮੨.੦੦ | ੦.੦੦ |
| ੧੪੫ S.B a/c no.੨੩੩ PSB, ਗੜ੍ਹ ਰੋਡ, ਹਾਪੁੜ (ਯੂ.ਪੀ) | ੨੮੧੯ | ੧੯੨੧੯੧੨.੦੦ | ੨੪੧੨.੦੦ |
| ੧੪੬ S.B a/c no. ੫੨੦੧੦੧੨੩੮੧੭੨੧੬੧ ਯੂਨੀਅਨ ਬੈਂਕ ਆਂਫ ਇੰਡੀਆ ਲਾਰੈਂਸ ਰੋਡ, ਅੰਮ੍ਰਿਤਸਰ | | | |

